ਚੇਤ (ਨਾਨਕਸ਼ਾਹੀ ਸੰਮਤ ੫੫੫)
ਮਾਰਚ 2023

2/- ਰੁਪਏ
RNI No. 88/57, Vol. 67, Issue 3, March 2023

ਮਾਸਿਕ
# ਗੁਰਦੁਆਰਾ ਗਜ਼ਟ



ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੁਲਾਏ ਗਏ ਵਿਸ਼ੇਸ਼ ਇਜਲਾਸ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ। (3 ਮਾਰਚ)



ਇਜਲਾਸ ਦੌਰਾਨ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਬੀਬੀ ਕਿਰਨਜੋਤ ਕੌਰ, ਸ. ਜਸਵੰਤ ਸਿੰਘ ਪੁੜੈਣ, ਸ. ਮਹਿੰਦਰ ਸਿੰਘ ਹੁਸੈਨਪੁਰ, ਸ. ਸਰਵਨ ਸਿੰਘ ਕੁਲਾਰ, ਸ. ਕਰਨੈਲ ਸਿੰਘ ਪੰਜੋਲੀ, ਬਾਬਾ ਗੁਰਪ੍ਰੀਤ ਸਿੰਘ, ਸ. ਬਲਵਿੰਦਰ ਸਿੰਘ ਬੈਂਸ ਅਤੇ ਸਕੱਤਰ ਸ. ਪ੍ਰਤਾਪ ਸਿੰਘ। (3 ਮਾਰਚ)

੧ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਚੇਤ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 3 | : | ਜਿਲਦ 67 |
| **ਮਾਰਚ** | **:** | **2023** |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ
ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**

## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਚੇਤ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੩੦ ਵਜੇ ਅੰਮ੍ਰਿਤ ਵੇਲੇ |
| ਕੀਰਤਨ ਆਰੰਭ | ੨-੩੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੩੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੩੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੫-੦੦ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੩੦ ਵਜੇ ਸਵੇਰੇ |
| * ਸ੍ਰੀ ਆਸਾ ਦੀ ਵਾਰ ਦੀ ਸਮਾਪਤੀ | ੬-੩੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੩੦ ਤੋਂ ੬-੪੫ ਵਜੇ ਸਵੇਰੇ |

* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੯-੪੫ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੦੦ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੦-੧੫ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।

* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।

* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।

* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਮਾਰਚ ਤੋਂ 15 ਅਪ੍ਰੈਲ ਤਕ ਦੇ ਇਤਿਹਾਸਕ ਦਿਹਾੜੇ

੧੯ ਮਾਰਚ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਹਰਿਰਾਇ ਜੀ। (ਚੇਤ ਵਦੀ ੧੩, ੬ ਚੇਤ)

(ਅ) ਨਦੌਣ ਦੀ ਲੜਾਈ ਵਿਚ ਭਾਈ ਸੋਹਨ ਚੰਦ (ਭਾਈ ਮਨੀ ਸਿੰਘ ਦੇ ਭਰਾ) ਸ਼ਹੀਦ ਹੋਏ। (੧੯-੩-੧੬੯੦)

੨੧ ਮਾਰਚ ਸ਼੍ਰੋਮਣੀ ਅਕਾਲੀ ਦਲ ਨੇ 'ਸਿੱਖ ਸਟੇਟ' ਲਈ ਇਕ ਮਤਾ ਪਾਸ ਕੀਤਾ। (੨੧-੩-੧੯੪੬)

੨੨ ਮਾਰਚ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਅਮਰਦਾਸ ਜੀ। (ਚੇਤ ਸੁਦੀ ੧, ੯ ਚੇਤ)

(ਅ) ਜੈਤੋ ਦੇ ਮੋਰਚੇ ਲਈ ਤੀਜਾ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਲਈ ਰਵਾਨਾ ਹੋਇਆ। (੨੨-੩-੧੯੨੪)

੨੩ ਮਾਰਚ ਸ. ਭਗਤ ਸਿੰਘ ਨੂੰ ਲਾਹੌਰ ਜੇਲ੍ਹ ਵਿਚ ਫਾਂਸੀ ਦਿੱਤੀ ਗਈ। (੨੩-੩-੧੯੩੧)

੨੪ ਮਾਰਚ ਅਨੰਦਪੁਰ ਸਾਹਿਬ ਵਿਖੇ ਇਕ ਵਿਸ਼ਾਲ ਅਕਾਲੀ ਕਾਨਫਰੰਸ ਹੋਈ ਜਿਸ ਵਿਚ ਸਿੱਖਾਂ ਦੇ ਗੁਰਧਾਮਾਂ ਦੇ ਪ੍ਰਬੰਧ ਵਿਚ ਸਰਕਾਰੀ ਦਖ਼ਲ-ਅੰਦਾਜ਼ੀ ਦੀ ਨਿੰਦਾ ਕੀਤੀ ਗਈ। (੨੪-੩-੧੯੫੯)

੨੫ ਮਾਰਚ (ੳ) ਜੋਤੀ-ਜੋਤਿ ਦਿਵਸ ਸ੍ਰੀ ਗੁਰੂ ਅੰਗਦ ਦੇਵ ਜੀ।(ਚੇਤ ਸੁਦੀ ੪, ੧੨ ਚੇਤ)

(ਅ) ਸ਼ਹੀਦੀ ਦਿਹਾੜਾ ਭਾਈ ਸੁਬੇਗ ਸਿੰਘ ਅਤੇ ਭਾਈ ਸ਼ਾਹਬਾਜ ਸਿੰਘ

(ੲ) ਜਥੇਦਾਰ ਮੋਹਣ ਸਿੰਘ ਤੁੜ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਬਣੇ। (੨੫-੩-੧੯੭੨)

(ਸ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ 'ਸਿੱਖ ਇੱਕ ਵੱਖਰੀ ਕੌਮ ਹਨ' ਦਾ ਮਤਾ ਪਾਸ ਕੀਤਾ। (੨੫-੩-੧੯੮੧)

੨੬ ਮਾਰਚ ਜੋਤੀ-ਜੋਤਿ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ।(ਚੇਤ ਸੁਦੀ ੫, ੧੩ ਚੇਤ)

੨੭ ਮਾਰਚ ਜੈਤੋ ਦੇ ਮੋਰਚੇ ਦਾ ਚੌਥਾ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਰਵਾਨਾ ਹੋਇਆ। (੨੭-੩-੧੯੨੪)

੨੯ ਮਾਰਚ 'ਅਕਾਲੀ ਦਲ' ਦਾ ਨਾਮ 'ਸ਼੍ਰੋਮਣੀ ਅਕਾਲੀ ਦਲ' ਰੱਖਿਆ ਗਿਆ। (੨੯-੩-੧੯੨੨)

੩੦ ਮਾਰਚ ਸਿੱਖਾਂ ਨੇ ਕਿਲ੍ਹਾ ਰਾਮ ਰੌਣੀ (ਅੰਮ੍ਰਿਤਸਰ) ਦੀ ਨੀਂਹ ਰੱਖੀ। (੩੦-੩-੧੭੪੭)

੩੧ ਮਾਰਚ ਚੀਫ਼ ਖਾਲਸਾ ਦੀਵਾਨ ਨੇ ਵਾਇਸਰਾਏ ਨੂੰ ਇਕ ਮੈਮੋਰੰਡਮ ਰਾਹੀਂ ਸਿੱਖਾਂ ਨੂੰ ਵੱਖ-ਵੱਖ ਕੌਂਸਲਾਂ ਤੇ ਸੇਵਾਵਾਂ ਵਿਚ ਪ੍ਰਤੀਨਿਧਤਾ ਦੇਣ ਦੀ ਮੰਗ ਕੀਤੀ। (੩੧-੩-੧੯੧੧)

੨ ਅਪ੍ਰੈਲ ਭਾਈ ਪ੍ਰਿਥੀਪਾਲ ਸਿੰਘ, ਜਿਸਨੂੰ ਗੁਰੂ ਕਾ ਬਾਗ ਮੋਰਚੇ ਦੌਰਾਨ ਪੁਲਿਸ ਨੇ ਬੁਰੀ ਤਰ੍ਹਾਂ ਕੁੱਟਿਆ ਸੀ, ਗੁਰੂ ਰਾਮਦਾਸ ਹਸਪਤਾਲ ਵਿਖੇ ਦਮ ਤੋੜ ਗਿਆ। (੨-੪-੧੯੨੪)

੪ ਅਪ੍ਰੈਲ (ੳ) ਸਿੱਖਾਂ ਦਾ ਇੱਕ ਜਥਾ ਸਿਰਾਂ 'ਤੇ ਕਾਲੀਆਂ ਦਸਤਾਰਾਂ ਸਜਾ ਕੇ ਨਨਕਾਣਾ ਸਾਹਿਬ ਪੁੱਜਾ ਅਤੇ ਅਕਾਲੀ ਦਲ ਦੀ ਭਰਤੀ ਸ਼ੁਰੂ ਕੀਤੀ। (੪-੪-੧੯੨੧)

(ਅ) ਅਕਾਲੀ ਦਲ ਦੇ ਸ਼ਾਂਤਮਈ 'ਰਸਤਾ ਰੋਕੋ' ਅੰਦੋਲਨ ਵਿਚ ਪੁਲਿਸ ਹੱਥੋਂ ਚੌਵੀ ਸਿੱਖ ਸ਼ਹੀਦ ਹੋਏ। (੪-੪-੧੯੮੩)

੫ ਅਪ੍ਰੈਲ (ੳ) ਜੋਤੀ-ਜੋਤਿ ਦਿਵਸ ਸ੍ਰੀ ਗੁਰੂ ਹਰਿਕ੍ਰਿਸ਼ਨ ਜੀ। (ਚੇਤ ਸੁਦੀ ੧੪, ੨੩ ਚੇਤ)

(ਅ) ਗੁਰਿਆਈ ਦਿਵਸ ਸ੍ਰੀ ਗੁਰੂ ਤੇਗ ਬਹਾਦਰ ਜੀ। (ਚੇਤ ਸੁਦੀ ੧੪, ੨੩ ਚੇਤ)

(ੲ) ਸਿੱਖਾਂ ਨੇ ੨੧ ਫਰਵਰੀ ਦੇ ਦਿਨ ਨੂੰ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਮਨਾਉਣ ਦਾ ਫੈਸਲਾ ਕੀਤਾ। (੫-੪-੧੯੨੧)

੬ ਅਪ੍ਰੈਲ ਪੰਜਾਬ ਸਰਕਾਰ ਨੇ ਅੰਮ੍ਰਿਤਸਰ ਜ਼ਿਲ੍ਹੇ ਵਿਚ 'ਪੰਜਾਬੀ ਸੂਬਾ' ਨਾਅਰੇ 'ਤੇ ਪਾਬੰਦੀ ਲਗਾ ਦਿੱਤੀ। (੬-੪-੧੯੫੫)

੯ ਅਪ੍ਰੈਲ ਜਨਮ ਦਿਹਾੜਾ ਸਾਹਿਬਜ਼ਾਦਾ ਬਾਬਾ ਜੁਝਾਰ ਸਿੰਘ ਜੀ। (ਵੈਸਾਖ ਵਦੀ ੩, ੨੭ ਚੇਤ)

੧੧ ਅਪ੍ਰੈਲ ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਜੀ। (ਵੈਸਾਖ ਵਦੀ ੬, ੨੯ ਚੇਤ)

੧੨ ਅਪ੍ਰੈਲ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਅਰਜਨ ਦੇਵ ਜੀ। (ਵੈਸਾਖ ਵਦੀ ੭, ੩੦ ਚੇਤ)

(ਅ) ਜੈਤੋ ਦੇ ਮੋਰਚੇ ਲਈ ਪੰਜਵਾਂ ਸ਼ਹੀਦੀ ਜਥਾ ਰਵਾਨਾ ਹੋਇਆ।(੧੨-੪-੧੯੨੪)

(ੲ) ਮਾਸਟਰ ਤਾਰਾ ਸਿੰਘ ਤੇ ਪੰਡਤ ਨਹਿਰੂ ਦੀ ਇਕ ਮੀਟਿੰਗ ਵਿਚ ਸਰਕਾਰ ਵੱਲੋਂ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਦਖ਼ਲ ਨਾ ਦੇਣ ਦੀ ਸੰਧੀ ਹੋਈ। (੧੨-੪-੧੯੫੯)

੧੩ ਅਪ੍ਰੈਲ (ੳ) ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਤਰਨ ਤਾਰਨ ਵਿਖੇ ਸਰੋਵਰ ਦੀ ਖੁਦਵਾਈ ਸ਼ੁਰੂ ਕਰਵਾਈ। (੧੩-੪-੧੫੯੦)

(ਅ) ਜ਼ਲ੍ਹਿਆਂ ਵਾਲਾ ਬਾਗ 'ਚ ਅੰਗਰੇਜ਼ੀ ਫ਼ੌਜ ਨੇ ਸੈਂਕੜੇ ਲੋਕ ਗੋਲੀਆਂ ਨਾਲ ਸ਼ਹੀਦ ਕਰ ਦਿੱਤੇ। (੧੩-੪-੧੯੧੯)

(ੲ) 'ਪੰਜਾਬੀ ਭਾਸ਼ਾ' ਪੰਜਾਬ ਵਿਚ ਸਕੱਤਰੇਤ ਪੱਧਰ 'ਤੇ ਦਫ਼ਤਰੀ ਭਾਸ਼ਾ ਵਜੋਂ ਲਾਗੂ ਹੋਈ। (੧੩-੪-੧੯੬੮)

(ਸ) ਸੰਤ ਹਰਚੰਦ ਸਿੰਘ ਲੌਂਗੋਵਾਲ ਸ਼੍ਰੋਮਣੀ ਅਕਾਲੀ ਦਲ ਦੇ ਕਾਰਜਕਾਰੀ ਪ੍ਰਧਾਨ ਬਣੇ। (੧੩-੪-੧੯੭੬)

੧੪ ਅਪ੍ਰੈਲ (ੳ) ਖ਼ਾਲਸਾ ਸਾਜਨਾ ਦਿਵਸ। (੧ ਵੈਸਾਖ)

(ਅ) ਪੰਜਾਬ ਵਿਚ ਸਿਵਲ-ਨਾ-ਫੁਰਮਾਨੀ ਲਹਿਰ ਸ਼ੁਰੂ ਹੋਈ। (੧੪-੪-੧੯੩੦)

(ੲ) ਭਾਰਤ ਸਰਕਾਰ ਨੇ ਜੋਧਪੁਰ ਕੈਦੀਆਂ ਦੀ ਮੁਲਾਕਾਤ 'ਤੇ ਪਾਬੰਦੀ ਲਗਾਈ। (੧੪-੪-੧੯੮੬)

■

**ਗੁਰਬਾਣੀ ਵਿਚਾਰ:**

# ਚੇਤਿ ਗੋਵਿੰਦੁ ਅਰਾਧੀਐ...

*ਚੇਤਿ ਗੋਵਿੰਦੁ ਅਰਾਧੀਐ ਹੋਵੈ ਅਨੰਦੁ ਘਣਾ॥*
*ਸੰਤ ਜਨਾ ਮਿਲਿ ਪਾਈਐ ਰਸਨਾ ਨਾਮੁ ਭਣਾ॥*
*ਜਿਨਿ ਪਾਇਆ ਪ੍ਰਭੁ ਆਪਣਾ ਆਏ ਤਿਸਹਿ ਗਣਾ॥*
*ਇਕੁ ਖਿਨੁ ਤਿਸੁ ਬਿਨੁ ਜੀਵਣਾ ਬਿਰਥਾ ਜਨਮੁ ਜਣਾ॥*
*ਜਲਿ ਥਲਿ ਮਹੀਅਲਿ ਪੂਰਿਆ ਰਵਿਆ ਵਿਚਿ ਵਣਾ॥*
*ਸੋ ਪ੍ਰਭੁ ਚਿਤਿ ਨ ਆਵਈ ਕਿਤੜਾ ਦੁਖੁ ਗਣਾ॥*
*ਜਿਨੀ ਰਾਵਿਆ ਸੋ ਪ੍ਰਭੂ ਤਿੰਨਾ ਭਾਗੁ ਮਣਾ॥*
*ਹਰਿ ਦਰਸਨ ਕੰਉ ਮਨੁ ਲੋਚਦਾ ਨਾਨਕ ਪਿਆਸ ਮਨਾ॥*
*ਚੇਤਿ ਮਿਲਾਏ ਸੋ ਪ੍ਰਭੂ ਤਿਸ ਕੈ ਪਾਇ ਲਗਾ॥੨॥*

ਚੇਤ ਵਿਚ (ਬਸੰਤ ਰੁੱਤ ਆਉਂਦੀ ਹੈ, ਹਰ ਪਾਸੇ ਖਿੜੀ ਫੁਲਵਾੜੀ ਮਨ ਨੂੰ ਆਨੰਦ ਦਿੰਦੀ ਹੈ, ਜੇ) ਪਰਮਾਤਮਾ ਨੂੰ ਸਿਮਰੀਏ (ਤਾਂ ਸਿਮਰਨ ਦੀ ਬਰਕਤਿ ਨਾਲ) ਬਹੁਤ ਆਤਮਿਕ ਆਨੰਦ ਹੋ ਸਕਦਾ ਹੈ। ਪਰ ਜੀਭ ਨਾਲ ਪਰਮਾਤਮਾ ਦਾ ਨਾਮ ਜਪਣ ਦੀ ਦਾਤ ਸੰਤ-ਜਨਾਂ ਨੂੰ ਮਿਲ ਕੇ ਹੀ ਪ੍ਰਾਪਤ ਹੁੰਦੀ ਹੈ ।

ਉਸੇ ਬੰਦੇ ਨੂੰ ਜਗਤ ਵਿਚ ਜੰਮਿਆ ਜਾਣੋ (ਉਸੇ ਦਾ ਜਨਮ ਸਫਲਾ ਸਮਝੋ) ਜਿਸ ਨੇ (ਸਿਮਰਨ ਦੀ ਸਹਾਇਤਾ ਨਾਲ) ਪਰਮਾਤਮਾ ਦਾ ਮਿਲਾਪ ਹਾਸਲ ਕਰ ਲਿਆ (ਕਿਉਂਕਿ) ਪਰਮਾਤਮਾ ਦੀ ਯਾਦ ਤੋਂ ਬਿਨਾਂ ਇਕ ਛਿਨ-ਮਾਤਰ ਸਮਾਂ ਗੁਜ਼ਾਰਿਆਂ ਭੀ ਜ਼ਿੰਦਗੀ ਵਿਅਰਥ ਬੀਤਦੀ ਜਾਣੋ।

ਜਿਹੜਾ ਪ੍ਰਭੂ ਪਾਣੀ ਵਿਚ, ਧਰਤੀ ਵਿਚ, ਅਕਾਸ਼ ਵਿਚ, ਜੰਗਲਾਂ ਵਿਚ, ਹਰ ਥਾਂ ਵਿਆਪਕ ਹੈ, ਜੇ ਐਸਾ ਪ੍ਰਭੂ ਕਿਸੇ ਮਨੁੱਖ ਦੇ ਹਿਰਦੇ ਵਿਚ ਨਾ ਵਸੇ, ਤਾਂ ਉਸ ਮਨੁੱਖ ਦਾ (ਮਾਨਸਿਕ) ਦੁੱਖ ਬਿਆਨ ਨਹੀਂ ਹੋ ਸਕਦਾ।

(ਪਰ) ਜਿਨ੍ਹਾਂ ਬੰਦਿਆਂ ਨੇ ਉਸ (ਸਰਬ-ਵਿਆਪਕ) ਪ੍ਰਭੂ ਨੂੰ ਆਪਣੇ ਹਿਰਦੇ ਵਿਚ ਵਸਾਇਆ ਹੈ, ਉਨ੍ਹਾਂ ਦਾ ਭਾਗ ਜਾਗ ਪੈਂਦਾ ਹੈ ।

ਨਾਨਕ ਦਾ ਮਨ ਭੀ ਹਰੀ ਦੇ ਦੀਦਾਰ ਨੂੰ ਤਾਂਘਦਾ ਹੈ, ਨਾਨਕ ਦੇ ਮਨ ਵਿਚ ਹਰੀ ਦਰਸ਼ਨ ਦੀ ਪਿਆਸ ਹੈ। ਜਿਹੜਾ ਮਨੁੱਖ ਮੈਨੂੰ ਹਰੀ ਦਾ ਮਿਲਾਪ ਕਰਾ ਦੇਵੇ, ਮੈਂ ਉਸ ਦੇ ਚਰਨੀਂ ਲੱਗਾਂਗਾ ॥੨॥

■

*ਸੰਪਾਦਕੀ...*

# ਅਕਾਲ ਕੇ ਅਕਾਲੀ
# ਜਥੇਦਾਰ ਅਕਾਲੀ ਫੂਲਾ ਸਿੰਘ ਜੀ

ਦੁਨੀਆਂ ਦੇ ਇਤਿਹਾਸ ਵਿਚ ਜਿੱਥੇ ਗੁਰ-ਇਤਿਹਾਸ ਆਪਣੇ-ਆਪ ਵਿਚ ਇੱਕ ਵਿਲੱਖਣ ਤੇ ਗੌਰਵਮਈ ਗਾਥਾਵਾਂ ਨਾਲ ਭਰਪੂਰ ਹੈ, ਉੱਥੇ ਸਿੱਖ ਇਤਿਹਾਸ ਵੀ ਅਦੁੱਤੀ ਤੇ ਬੇਮਿਸਾਲ ਕੁਰਬਾਨੀਆਂ ਅਤੇ ਸ਼ਹਾਦਤਾਂ ਨਾਲ ਸਿਰਜਿਆ ਹੋਇਆ ਹੈ। ਸਿੱਖ ਇਤਿਹਾਸ ਵਿਚ ਐਸੇ ਮਹਾਨ ਯੋਧੇ, ਸੂਰਬੀਰ ਤੇ ਕੁਰਬਾਨੀ ਦੇ ਪੁੰਜ ਹੋਏ ਹਨ, ਜਿਨ੍ਹਾਂ ਨੇ ਸਮੁੱਚਾ ਜੀਵਨ ਹੀ ਪੰਥਕ ਸੇਵਾਵਾਂ ਤੇ ਲੋਕ ਭਲਾਈ ਦੇ ਕਾਰਜਾਂ ਹਿੱਤ ਅਰਪਨ ਕੀਤਾ। ਇਨ੍ਹਾਂ ਪੰਥਕ ਸੂਰਬੀਰਾਂ ਵਿਚ ਅਜਿਹੇ ਮਹਾਨ, ਅਣਖੀਲੇ ਤੇ ਪਰਉਪਕਾਰੀ ਯੋਧੇ ਹੋਏ ਹਨ- 'ਜਥੇਦਾਰ ਅਕਾਲੀ ਫੂਲਾ ਸਿੰਘ ਜੀ।'

ਅਕਾਲੀ ਫੂਲਾ ਸਿੰਘ ਜੀ ਦਾ ਜਨਮ ਨਿਸ਼ਾਨ ਵਾਲੀਆ ਮਿਸਲ ਨਾਲ ਸੰਬੰਧ ਰੱਖਦੇ ਸਰਦਾਰ ਈਸ਼ਰ ਸਿੰਘ ਦੇ ਘਰ ਮਾਤਾ ਹਰਿ ਕੌਰ ਜੀ ਦੀ ਕੁੱਖੋਂ ੧੪ ਜਨਵਰੀ, ੧੭੬੧ ਈ. ਨੂੰ ਦੇਹਲਾ (ਸੀਹਾਂ), ਜੋ ਪੰਜਾਬ ਦੇ ਬਾਂਗਰ ਇਲਾਕੇ ਵਜੋਂ ਜਾਣਿਆ ਜਾਂਦਾ ਸੀ, (ਹੁਣ ਥਾਣਾ ਮੂਣਕ, ਤਹਿਸੀਲ ਸੁਨਾਮ ਤੇ ਜ਼ਿਲ੍ਹਾ ਸੰਗਰੂਰ) ਵਿਖੇ ਹੋਇਆ।

ਸਰਦਾਰ ਈਸ਼ਰ ਸਿੰਘ ਅਬਦਾਲੀ ਦੇ ਛੇਵੇਂ ਹਮਲੇ ਸਮੇਂ ਵੱਡੇ ਘੱਲੂਘਾਰੇ ਵਿਚ ਦੁਸ਼ਮਣ ਫ਼ੌਜਾਂ ਨਾਲ ਲੜਦੇ ਹੋਏ ਸਖ਼ਤ ਜ਼ਖ਼ਮੀ ਹੋ ਕੇ ਕੁਝ ਸਮੇਂ ਬਾਅਦ ਹੀ ਇਨ੍ਹਾਂ ਜ਼ਖ਼ਮਾਂ ਦੀ ਤਾਬ ਨਾ ਸਹਾਰਦੇ ਹੋਏ ਪ੍ਰਲੋਕ ਪਿਆਨਾ ਕਰ ਗਏ ਸਨ। ਇਨ੍ਹਾਂ ਨੇ ਅੰਤਮ ਸਮਾਂ ਨੇੜੇ ਜਾਣ ਕੇ ਪਹਿਲਾਂ ਹੀ ਬਾਲਕ ਫੂਲਾ ਸਿੰਘ ਨੂੰ ਆਪਣੇ ਨਜ਼ਦੀਕੀ ਮਿੱਤਰ ਸ਼ਹੀਦਾਂ ਮਿਸਲ ਦੇ ਸਰਦਾਰ, ਬਾਬਾ ਨੈਣਾ ਸਿੰਘ (ਨਰੈਣ ਸਿੰਘ) ਜੀ ਨੂੰ ਬਾਲਕ 'ਤੇ ਰਹਿਮ ਭਰਿਆ ਹੱਥ ਰੱਖਣ ਤੇ ਇਸ ਨੂੰ ਸਿੱਖ ਕੌਮ ਦੀ ਸੇਵਾ ਵਾਸਤੇ ਤਿਆਰ ਕਰਨ ਦੀ ਬੇਨਤੀ ਕਰ ਦਿੱਤੀ ਸੀ।

ਪਿਤਾ ਦੀ ਮੌਤ ਤੋਂ ਕੁਝ ਸਮੇਂ ਬਾਅਦ ਹੀ ਬਾਲਕ ਫੂਲਾ ਸਿੰਘ ਦੇ ਮਾਤਾ ਜੀ ਕੋਠੇ ਉੱਪਰ ਚੜ੍ਹਦਿਆਂ ਪੌੜੀ ਤੋਂ ਡਿੱਗਣ ਕਰ ਕੇ ਗੰਭੀਰ ਸੱਟਾਂ ਕਾਰਨ ਥੋੜੇ ਸਮੇਂ ਵਿਚ ਹੀ ਅਕਾਲ ਚਲਾਣਾ ਕਰ ਗਏ ਤੇ ਮਾਂ ਦਾ ਸਾਇਆ ਵੀ ਇਨ੍ਹਾਂ ਦੇ ਸਿਰ ਤੋਂ ਜਾਂਦਾ ਰਿਹਾ। ਮਾਤਾ ਜੀ ਦੀਆਂ ਅੰਤਮ ਰਸਮਾਂ ਤੋਂ ਬਾਅਦ ਸਰਦਾਰ ਈਸ਼ਰ ਸਿੰਘ ਦੀ ਭਾਵਨਾ ਅਨੁਸਾਰ ਫੂਲਾ ਸਿੰਘ ਨੂੰ ਬਾਬਾ ਨੈਣਾ ਸਿੰਘ ਜੀ ਆਪਣੇ ਜਥੇ ਨਾਲ ਸ੍ਰੀ ਅਨੰਦਪੁਰ ਸਾਹਿਬ ਲੈ ਗਏ। ਉਨ੍ਹਾਂ ਨੇ ਹੀ ਪੂਰਨ ਤੌਰ 'ਤੇ ਮਾਂ-ਬਾਪ ਦਾ ਪਿਆਰ ਦੇ ਕੇ ਪਰਵਰਿਸ਼ ਕੀਤੀ। ਇਨ੍ਹਾਂ ਕੋਲ ਬਾਲਕ ਫੂਲਾ ਸਿੰਘ ਨੇ ਗੁਰਬਾਣੀ ਸੰਥਿਆ ਤੇ ਯੁੱਧ ਵਿੱਦਿਆ ਪ੍ਰਾਪਤ ਕੀਤੀ। ਅਕਾਲੀ ਫੂਲਾ ਸਿੰਘ ਜੀ ਵਿਚ ਪਿਤਾ-ਪੁਰਖੀ ਪਰਉਪਕਾਰੀ ਯੋਧੇ ਵਾਲੇ ਗੁਣ ਅਤੇ ਜਥੇ ਵਿਚ ਰਹਿੰਦਿਆਂ ਕੌਮੀ ਭਾਵਨਾਵਾਂ ਪ੍ਰਬਲ ਹੋਈਆਂ ਤੇ ਉਹ ਪੰਥਕ ਸੇਵਾਵਾਂ ਨੂੰ ਸਮਰਪਿਤ ਹੋ ਗਏ।

ਸ਼ਹੀਦਾਂ ਮਿਸਲ ਦੇ ਜਥੇਦਾਰ ਬਾਬਾ ਨੈਣਾ ਸਿੰਘ ਜੀ ਨੇ ਅਕਾਲੀ ਫੂਲਾ ਸਿੰਘ ਨੂੰ ਆਪਣਾ ਧਰਮ ਦਾ ਪੁੱਤਰ ਮੰਨਿਆ ਹੋਇਆ ਸੀ। ਉਨ੍ਹਾਂ ਨੇ ਆਪਣੇ ਜਥੇ ਦੀ ਕਮਾਨ ਹੇਠ ਅਕਾਲੀ ਫੂਲਾ ਸਿੰਘ ਨੂੰ ਸ੍ਰੀ ਅਨੰਦਪੁਰ ਸਾਹਿਬ ਅਤੇ ਸ੍ਰੀ ਦਮਦਮਾ ਸਾਹਿਬ ਦੇ ਗੁਰਧਾਮਾਂ ਦੀ ਸੇਵਾ-ਸੰਭਾਲ ਤੇ ਉਸਾਰੀ ਦਾ ਕੰਮ ਵੀ ਸੌਂਪ ਦਿੱਤਾ। ਅਕਾਲੀ ਫੂਲਾ ਸਿੰਘ ਜੀ ਨੇ ਬਾਬਾ ਜੀ ਦੀ ਸਰਪ੍ਰਸਤੀ ਹੇਠ ਪੰਥ ਲਈ ਐਸੀਆਂ ਮਹਾਨ ਘਾਲਾਂ ਘਾਲੀਆਂ ਕਿ ਬਾਬਾ ਜੀ ਦੇ ਸੱਚਖੰਡ ਪਿਆਨੇ ਤੋਂ ਬਾਅਦ ਜਥੇ ਦੇ ਸਿੰਘਾਂ ਨੇ ਫੂਲਾ ਸਿੰਘ

ਜੀ ਨੂੰ ਸਰਬ-ਸੰਮਤੀ ਨਾਲ ਜਥੇ ਦਾ ਜਥੇਦਾਰ ਨੀਯਤ ਕਰ ਦਿੱਤਾ।

ਸਿੱਖਾਂ ਦੇ ਛੇਵੇਂ ਗੁਰੂ, ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਪਿਤਾ ਗੁਰੂ, ਸ੍ਰੀ ਗੁਰੂ ਅਰਜਨ ਦੇਵ ਜੀ ਦੀ ਸ਼ਹੀਦੀ ਤੋਂ ਬਾਅਦ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਥਾਪਨਾ ਕੀਤੀ। ਉਪਰੰਤ ਮੀਰੀ-ਪੀਰੀ (ਇੱਕ ਧਾਰਮਿਕ ਤੇ ਦੂਜੀ ਰਾਜਨੀਤੀ) ਦੀਆਂ ਦੋ ਕਿਰਪਾਨਾਂ ਧਾਰਨ ਕੀਤੀਆਂ। ਇਸ ਤਖ਼ਤ ਦੀ ਸਥਾਪਨਾ ਕਰਕੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਸਿੱਖ ਕੌਮ ਦੀ ਖੁਦਮੁਖਤਾਰ ਹਸਤੀ ਦਾ ਪ੍ਰਗਟਾਵਾ ਕੀਤਾ, ਕਿ ਸਿੱਖ ਕਿਸੇ ਦੇ ਅਧੀਨ ਨਹੀਂ। ਇਸ ਮਹਾਨ ਤਖ਼ਤ ਨੂੰ ਗੁਰੂ ਸਾਹਿਬ ਨੇ ਆਪ ਅਤੇ ਆਪਣੇ ਅਨਿੰਨ ਸਿੱਖ ਭਾਈ ਗੁਰਦਾਸ ਜੀ ਤੇ ਬਾਬਾ ਬੁੱਢਾ ਜੀ ਨੂੰ ਨਾਲ ਲੈ ਕੇ ਬਣਾਇਆ ਸੀ। ਇਸ ਦੇ ਪਹਿਲੇ ਜਥੇਦਾਰ ਭਾਈ ਗੁਰਦਾਸ ਜੀ ਸਨ, ਉਨ੍ਹਾਂ ਤੋਂ ਬਾਅਦ ਭਾਈ ਮਨੀ ਸਿੰਘ ਜੀ ਸ਼ਹੀਦ, ਜਥੇਦਾਰ ਦਰਬਾਰਾ ਸਿੰਘ ਜੀ, ਜਥੇਦਾਰ ਨਵਾਬ ਕਪੂਰ ਸਿੰਘ ਜੀ, ਜਥੇਦਾਰ ਸਰਦਾਰ ਜੱਸਾ ਸਿੰਘ ਜੀ ਆਹਲੂਵਾਲੀਆ ਨੇ ਇਸ ਦੀਆਂ ਸੇਵਾਵਾਂ ਨਿਭਾਈਆਂ। ਇਨ੍ਹਾਂ ਤੋਂ ਬਾਅਦ ਸਮੁੱਚੇ ਸਿੱਖ ਪੰਥ ਵੱਲੋਂ ਅਕਾਲੀ ਫੂਲਾ ਸਿੰਘ ਜੀ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਜਥੇਦਾਰ ਥਾਪਿਆ ਗਿਆ। ਡਾ. ਐਚ. ਬੀ. ਸਿੰਘ ਆਪਣੀ ਪੁਸਤਕ 'ਅਣਖੀਲੇ ਜਰਨੈਲ ਅਕਾਲੀ ਫੂਲਾ ਸਿੰਘ' ਵਿਚ ਲਿਖਦੇ ਹਨ ਕਿ, "ਸ਼ਾਹ ਜ਼ਮਾਨ ਦੇ ਭਾਵੀ ਖ਼ਤਰੇ ਨੂੰ ਅਨੁਭਵ ਕਰਦੇ ਹੋਏ ਬਾਬਾ ਸਾਹਿਬ ਸਿੰਘ ਬੇਦੀ ਨੇ ਸ੍ਰੀ ਅੰਮ੍ਰਿਤਸਰ ਸਾਹਿਬ ਦੇ ਸਥਾਨ 'ਤੇ ਸਰਬੱਤ ਖ਼ਾਲਸੇ ਦਾ ਇੱਕ ਭਾਰੀ ਇਕੱਠ ਬੁਲਾਇਆ। ਇਸ ਵਿਚ ਪੰਜਾਬ ਦੀਆਂ ਸਾਰੀਆਂ ਮਿਸਲਾਂ ਦੇ ਜਥੇਦਾਰ ਸ਼ਾਮਲ ਹੋਏ। ਇਸ ਇਕੱਠ ਵਿਚ ਅਕਾਲੀ ਫੂਲਾ ਸਿੰਘ ਜੀ ਨੂੰ ਸਰਬ-ਸੰਮਤੀ ਨਾਲ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਜਥੇਦਾਰ ਨਿਯੁਕਤ ਕੀਤਾ ਗਿਆ ਤੇ ਫੈਸਲਾ ਕੀਤਾ ਗਿਆ ਕਿ ਬਾਹਰੋਂ ਆਏ ਹਮਲਾਵਰਾਂ ਦਾ ਮੁਕਾਬਲਾ ਇੱਕ-ਮੁੱਠ ਹੋ ਕੇ ਕੀਤਾ ਜਾਏ।"

ਜਥੇਦਾਰ ਅਕਾਲੀ ਫੂਲਾ ਸਿੰਘ ਜੀ ਨੇ ਸਭ ਤੋਂ ਪਹਿਲਾਂ ਇਸ ਪਾਵਨ ਅਸਥਾਨ ਦੀ ਮਰਯਾਦਾ ਵੱਲ ਵਿਸ਼ੇਸ਼ ਧਿਆਨ ਦਿੱਤਾ। ਅਕਾਲੀ ਜੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸੇਵਾ-ਸੰਭਾਲ ਲਈ ਹਰ ਗੁਰਸਿੱਖ ਲਈ ਅੰਮ੍ਰਿਤਧਾਰੀ ਹੋਣਾ ਲਾਜ਼ਮੀ ਕਰਾਰ ਦਿੱਤਾ। ਲਾਲਚੀ ਪ੍ਰਬੰਧਕਾਂ ਨੂੰ ਹਟਾਇਆ ਜਿਹੜੇ ਸਿੱਖ ਸਰਦਾਰਾਂ ਕੋਲੋਂ ਚੜ੍ਹਤ ਉਗਰਾਹੁਣ ਦੇ ਲਾਲਚ ਵਿਚ ਸੇਵਾ-ਸੰਭਾਲ ਦੇ ਕੰਮ ਨੂੰ ਜੱਦੀ ਰੂਪ ਦੇ ਕੇ ਮਨਮਾਨੀਆਂ ਕਰਨ ਲੱਗ ਪਏ ਸਨ। ਉਹ ਗੁਰਮਤਿ ਅਸੂਲਾਂ ਤੇ ਸਿੱਖੀ ਰਵਾਇਤਾਂ ਵਿਰੁੱਧ ਕਾਰਜ ਕਰਦੇ ਸਨ ਤੇ ਸਿੱਖ ਸਰਦਾਰਾਂ ਨੂੰ ਇਕ ਦੂਜੇ ਵਿਰੁੱਧ ਵੀ ਲੜਾਉਂਦੇ ਸਨ। ਇਸ ਨਾਲ ਸਿੱਖ ਸ਼ਕਤੀ ਮਜ਼ਬੂਤ ਹੋਣ ਦੀ ਬਜਾਇ ਅੰਦਰੋ-ਅੰਦਰੀ ਖੋਖਲੀ ਹੋ ਰਹੀ ਸੀ। ਛੇਵੇਂ ਪਾਤਿਸ਼ਾਹ ਦੁਆਰਾ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰੰਭ ਕੀਤੀ ਗਈ ਢਾਡੀ ਪਰੰਪਰਾ ਜੋ ਮੁ਼ਗਲ ਤੇ ਅਫ਼ਗਾਨਾਂ ਦੇ ਹਮਲਿਆਂ ਦੌਰਾਨ ਲੰਬੇ ਸਮੇਂ ਤੋਂ ਬੰਦ ਪਈ ਸੀ, ਨੂੰ ਮੁੜ ਜਾਰੀ ਕੀਤਾ। ਇਹ ਐਲਾਨ ਵੀ ਕੀਤਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜਾਰੀ ਹੋਏ ਹੁਕਮਨਾਮੇ ਦੀ ਅਵੱਗਿਆ ਕਰਨ ਦਾ ਕਿਸੇ ਨੂੰ ਵੀ ਕੋਈ ਅਧਿਕਾਰ ਨਹੀਂ ਹੋਵੇਗਾ ਅਤੇ ਨਾ ਹੀ ਛੋਟੇ-ਮੋਟੇ ਨਿੱਜੀ ਝਗੜਿਆਂ ਤੇ ਗ਼ੈਰ ਜ਼ਰੂਰੀ ਮਸਲਿਆਂ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਦੁਰ-ਉਪਯੋਗ ਕੀਤਾ ਜਾਵੇਗਾ। ਸ੍ਰੀ ਅਕਾਲ ਤਖ਼ਤ ਸਾਹਿਬ ਦਾ ਹੁਕਮਨਾਮਾ ਹਰ ਛੋਟੇ-ਵੱਡੇ ਸਿੱਖ ਸਰਦਾਰ ਲਈ ਮੰਨਣਾ ਲਾਜ਼ਮੀ ਹੋਵੇਗਾ। ਜਥੇਦਾਰ ਅਕਾਲੀ ਫੂਲਾ ਸਿੰਘ ਜੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਸ੍ਰੀ ਹਰਿਮੰਦਰ ਸਾਹਿਬ (ਸ੍ਰੀ ਦਰਬਾਰ ਸਾਹਿਬ) ਜੀ ਦੀ ਸਿੱਖ ਮਰਯਾਦਾ ਨੂੰ ਮੁੜ ਬਹਾਲ ਕੀਤਾ।

ਜਥੇਦਾਰ ਅਕਾਲੀ ਫੂਲਾ ਸਿੰਘ ਜੀ ਸਿੱਖ ਸਿਧਾਂਤਾਂ ਜਾਂ ਗੁਰਮਤਿ ਮਰਯਾਦਾ ਵਿਰੁੱਧ ਕਰਮ ਕਰਨ ਵਾਲੇ ਸਿੱਖ ਨੂੰ ਕਦੇ ਵੀ ਬਖ਼ਸ਼ਦੇ ਨਹੀਂ ਸਨ, ਉਹ ਚਾਹੇ ਕਿੱਢਾ ਵੀ ਅਹੁਦੇਦਾਰ ਜਾਂ ਰੁਤਬੇ ਵਾਲਾ ਹੁੰਦਾ ਸੀ। ਉਸ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਤਲਬ ਕਰਕੇ ਯੋਗ ਦੰਡ ਦਿੰਦੇ ਸਨ। ਖ਼ਾਲਸਈ ਨਿਯਮ

ਦੀ ਰਾਖੀ ਲਈ ਨਿਧੜਕਤਾ ਅਜਿਹੀ ਸੀ, ਕਿ ਆਪ ਜੀ ਨੇ ਮਹਾਰਾਜਾ ਰਣਜੀਤ ਸਿੰਘ ਨੂੰ ਵੀ ਧਾਰਮਿਕ ਮਰਯਾਦਾ ਦੀ ਉਲੰਘਣਾ ਕਰਨ ਕਰ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਹਮਣੇ ਖੜ੍ਹਾ ਕਰਕੇ ਕੋਰੜਿਆਂ ਦੀ ਤਨਖਾਹ ਲਾਈ। ਜਿਸ ਨੂੰ ਮਹਾਰਾਜੇ ਨੇ ਬਿਨਾਂ ਹੀਲ-ਹੁੱਜਤ ਤੋਂ ਸਿਰ ਨਿਵਾ ਕੇ ਪ੍ਰਵਾਨ ਕੀਤਾ। ਇਤਿਹਾਸਕਾਰ ਲਿਖਦੇ ਹਨ ਕਿ ਪਿੱਛੋਂ ਸੰਗਤ ਦੇ ਬੇਨਤੀ ਕਰਨ 'ਤੇ ਮਹਾਰਾਜੇ ਨੂੰ ਚਿਤਾਵਨੀ ਦੇ ਕੇ ਮੁਆਫ ਕਰ ਦਿੱਤਾ ਸੀ।

ਜਥੇਦਾਰ ਅਕਾਲੀ ਫੂਲਾ ਸਿੰਘ ਜੀ ਸ਼ਰਨ ਆਏ ਦੀ ਜਿੱਥੇ ਮੱਦਦ ਕਰਦੇ ਸਨ, ਉੱਥੇ ਗਲਤੀ ਮੰਨਣ ਵਾਲੇ ਨੂੰ ਮੁਆਫ ਕਰਨ ਦਾ ਮਾਦਾ ਵੀ ਰੱਖਦੇ ਸਨ। ਇਸ ਪ੍ਰਥਾਇ ਪ੍ਰੋ. ਪਿਆਰਾ ਸਿੰਘ ਪਦਮ ਲਿਖਦੇ ਹਨ, ਕਿ "ਪੰਥਕ ਮਰਯਾਦਾ ਪਾਲਣ ਤੇ ਪੰਥਕ ਆਦਰਸ਼ਾਂ ਲਈ ਜਿੰਦ ਵਾਰਨ ਵਿਚ ਅਕਾਲੀ ਫੂਲਾ ਸਿੰਘ ਦਾ ਕੋਈ ਮੁਕਾਬਲਾ ਨਹੀਂ। ਜਦੋਂ ਉਹ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਹੋ ਕੇ ਕਿਸੇ ਭੁੱਲਣਹਾਰ ਨੂੰ ਕਦੀ ਕਦਾਈਂ ਕੋਈ ਸਜ਼ਾ ਵੀ ਦਿੰਦੇ ਸਨ, ਤਾਂ ਨਾਲ-ਨਾਲ ਬਖ਼ਸ਼ਿਸ਼ ਤੇ ਮਾਫੀ ਦਾ ਅਨੰਦ ਵੀ ਪ੍ਰਦਾਨ ਕਰਦੇ ਸਨ। ਉਸ ਸਿਦਕੀ ਬਾਬੇ ਨੂੰ ਅਗੰਮੀ ਸੋਝੀ ਸੀ ਕਿ ਮੇਰਾ ਮਾਲਕ ਅਕਾਲ ਪੁਰਖ ਆਪਣੀ ਔਲਾਦ ਨੂੰ ਕਦੀ ਗ਼ਿਲਾਨੀ ਦੇ ਗਿਲਾਫ਼ ਨਹੀਂ ਚੜ੍ਹਾਉਂਦਾ, ਸਗੋਂ ਮਿਹਰ-ਮੁਹੱਬਤ ਤੇ ਪ੍ਰੇਮ-ਪਟੋਲੇ ਦੀ ਪੁਸ਼ਾਕ ਪਹਿਨਾਉਂਦਾ ਹੈ। ਨਾਲੇ ਮਨੁੱਖੀ ਸਭਿਆਚਾਰ ਦਾ ਲੰਮਾ ਤਜ਼ਰਬਾ ਦੱਸਦਾ ਹੈ ਕਿ ਦੰਡ ਨਾਲ ਝੰਡ ਕਰਨ ਦੀ ਥਾਂ ਮੁਹੱਬਤ ਤੇ ਮਾਫੀ ਦੀ ਮਿਸ਼ਰੀ ਖੰਡ ਵਧੇਰੇ ਹਿਤਕਾਰੀ ਹੈ।" ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵਜੋਂ ਅਕਾਲੀ ਫੂਲਾ ਸਿੰਘ ਜੀ ਨੇ ਸਿੱਖ ਸਿਧਾਂਤਾਂ ਅਤੇ ਸਿੱਖ ਪਰੰਪਰਾਵਾਂ ਦੀ ਰੌਸ਼ਨੀ ਵਿਚ ਇਸ ਦੇ ਮਹੱਤਵ ਦਾ ਵਿਸ਼ੇਸ਼ ਧਿਆਨ ਰੱਖਿਆ। ਆਪ ਜੀ ਨੇ 'ਖ਼ਾਲਸਾ ਰਾਜ' ਦੀ ਬਹਾਲੀ ਲਈ ਜਿੱਥੇ ਵੀ ਜ਼ਰੂਰਤ ਸਮਝੀ, ਮਹਾਰਾਜੇ ਦੀਆਂ ਨੀਤੀਆਂ ਦਾ ਵਿਰੋਧ ਵੀ ਕੀਤਾ ਤੇ ਸਿੱਖ ਰਾਜ ਦੀ ਸਥਿਰਤਾ ਲਈ ਯਤਨ ਕੀਤੇ। ਇਸ ਕਰ ਕੇ ਅਕਾਲੀ ਫੂਲਾ ਸਿੰਘ ਜੀ ਦਾ ਸਾਰੇ ਸਿੱਖ ਪੰਥ ਵਿਚ ਪੂਰਾ ਸਤਿਕਾਰ ਕੀਤਾ ਜਾਂਦਾ ਸੀ।

ਸਿੱਖ ਇੱਕ ਅਕਾਲ ਪੁਰਖ ਨੂੰ ਮੰਨਣ ਵਾਲੀ ਕੌਮ ਹੈ। ਸਿੱਖ ਧਰਮ ਵਿਚ 'ਪਰਚਾ ਸ਼ਬਦ ਕਾ', 'ਦੀਦਾਰ ਖ਼ਾਲਸੇ ਕਾ' ਤੇ 'ਪੂਜਾ ਅਕਾਲ ਕੀ' ਦਾ ਸੰਕਲਪ ਦਿੱਤਾ ਗਿਆ ਹੈ। ਭਾਈ ਕਾਨ੍ਹ ਸਿੰਘ ਨਾਭਾ ਅਨੁਸਾਰ ਜਿਸ ਦਾ ਸੰਬੰਧ ਅਕਾਲ ਨਾਲ ਹੈ, 'ਅਕਾਲ ਉਪਾਸਕ', 'ਅਕਾਲੀ' ਹੈ। ਦੂਜਾ, ਸ੍ਵਾਰਥ ਤੋਂ ਬਿਨਾਂ ਗੁਰਦੁਆਰਾ ਸਾਹਿਬਾਨ ਦਾ ਚੌਕੀਦਾਰ ਤੇ ਧਰਮ ਦੀ ਜੰਗ ਲਈ ਖਿੜ੍ਹੇ ਮੱਥੇ ਲੜਨ ਵਾਲਾ, ਅਕਾਲ ਤੋਂ ਬਿਨਾਂ ਕਿਸੇ ਹੋਰ ਦੇਵੀ ਦੇਵਤੇ ਨੂੰ ਨਾ ਪੂਜਣ ਵਾਲਾ ਹੀ 'ਅਕਾਲੀ' ਹੈ। ਉਕਤ ਅਨੁਸਾਰ ਸਾਰੇ ਗੁਣਾਂ ਦੇ ਧਾਰਨੀ ਜਥੇਦਾਰ ਫੂਲਾ ਸਿੰਘ ਜੀ 'ਅਕਾਲ ਪੁਰਖ ਵਾਹਿਗੁਰੂ' ਦੇ ਇੰਨੇ ਵੱਡੇ ਉਪਾਸ਼ਕ, ਭਾਵ ਦ੍ਰਿੜ੍ਹ ਵਿਸ਼ਵਾਸੀ ਸਨ ਕਿ ਉਨ੍ਹਾਂ ਦੇ ਨਾਂ ਨਾਲ ਤਖ਼ੱਲਸ ਹੀ 'ਅਕਾਲੀ' ਜੁੜ ਗਿਆ। ਉਨ੍ਹਾਂ ਦੇ ਜਥੇ ਨੂੰ ਵੀ 'ਅਕਾਲੀ ਜਥਾ' ਕਿਹਾ ਜਾਂਦਾ ਸੀ। ਆਪ ਜੀ ਨੇ ਜਿੱਥੇ ਸਿੱਖ ਪੰਥ ਦੀਆਂ ਕਦਰਾਂ-ਕੀਮਤਾਂ ਤੇ ਰਹਿਤ ਵਿਚ ਪਰਪੱਕ ਰਹਿੰਦਿਆਂ ਆਪਣਾ ਅਕਾਲੀ ਜੀਵਨ ਗੁਜ਼ਾਰਿਆ, ਉੱਥੇ ਸਿੱਖਾਂ ਨੂੰ ਇਸ ਅਨੁਸਾਰ ਜੀਵਨ ਜੀਉਣ ਦਾ ਮਾਰਗ ਦਰਸਾਉਂਦਿਆ ਖ਼ਾਲਸਾ ਰਾਜ ਦੇ ਵਿਸਥਾਰ ਵਿਚ ਵੀ ਅਹਿਮ ਭੂਮਿਕਾ ਨਿਭਾਈ। ਜਥੇਦਾਰ ਅਕਾਲੀ ਫੂਲਾ ਸਿੰਘ ਜੀ ਦਾ 'ਖ਼ਾਲਸਾ ਪੰਥ' ਵਿਚ ਵਿਸ਼ੇਸ਼ ਮਾਣ ਤੇ ਸਤਿਕਾਰ ਹੈ। ਅਕਾਲੀ ਜੀ ਦੀ ਸ਼ਖ਼ਸੀਅਤ ਪ੍ਰਥਾਇ ਡਾ. ਸ਼ਮਸ਼ੇਰ ਸਿੰਘ ਲਿਖਦੇ ਹਨ ਕਿ, "ਅਕਾਲੀ ਫੂਲਾ ਸਿੰਘ ਦਸਮ ਪਾਤਿਸ਼ਾਹ ਹਜ਼ੂਰ ਵੱਲੋਂ ਸਿਰਜੇ ਅਕਾਲੀ ਬਾਗ਼ ਦਾ ਸੁੰਦਰ ਅਤੇ ਸੁਗੰਧੀ ਭਰਪੂਰ ਫੁੱਲ ਸਨ। ਇਹ ਅਦੁੱਤੀ ਸ਼ਖ਼ਸੀਅਤ 'ਹਮ ਲੇ ਜਾਨੋ ਪੰਥ ਉਚੇਰੇ' ਦੇ ਸਿਧਾਂਤ ਦੇ ਤਾਜ਼ਦਾਰ ਪੰਥ ਦੇ ਆਦਰਸ਼ਕ ਤੇ ਮਾਨਵੀ ਅਸੂਲਾਂ ਦੇ ਆਲਮ-ਬਰਦਾਰ, ਪੰਥਕ ਏਕਤਾ ਦੇ ਮੁਦੱਈ, ਸਮਾਨਤਾ ਦੇ ਉਪਾਸ਼ਕ, ਦੈਵੀ ਕਦਰਾਂ-ਕੀਮਤਾਂ ਦੇ ਸਮਰਥਕ ਅਤੇ ਸਿੱਖ ਜੀਵਨ-ਜਾਚ ਦੇ ਚਾਨਣ ਮੁਨਾਰੇ, ਸੰਤ-ਸਿਪਾਹੀ ਤੇ ਮਰਜੀਵੜੇ ਸਨ।"

ਆਪ ਜੀ ਨੇ ਮਹਾਰਾਜਾ ਰਣਜੀਤ ਸਿੰਘ ਦੁਆਰਾ ਸਥਾਪਿਤ ਕੀਤੇ 'ਖ਼ਾਲਸਾ ਰਾਜ' ਦੇ ਵਿਸਥਾਰ ਲਈ ਵੀ ਅਹਿਮ ਭੂਮਿਕਾ ਨਿਭਾਈ। ਸਿੱਖ ਮਿਸਲਾਂ ਦੇ ਸਰਦਾਰਾਂ ਵਿਚੋਂ ਪੈਦਾ ਹੋਏ ਸਨ ਸ਼ੇਰ-ਏ-ਪੰਜਾਬ ਮਹਾਰਾਜਾ ਰਣਜੀਤ ਸਿੰਘ। ਜਿਨ੍ਹਾਂ ਨੇ ਮਿਸਲਾਂ ਨੂੰ ਸੰਯੁਕਤ ਕਰਕੇ 'ਖ਼ਾਲਸਾ ਰਾਜ' ਦੀ ਸਥਾਪਨਾ ਕੀਤੀ ਸੀ। 'ਖ਼ਾਲਸਾ ਰਾਜ' ਅਜਿਹਾ ਰਾਜ ਸੀ ਜਿਸ ਵਿਚ ਦੀਨ-ਦੁਖੀਆਂ ਦੀ ਪੁਕਾਰ ਬਿਨਾਂ ਕਿਸੇ ਮਜ਼ਹਬੀ ਵਿਤਕਰੇ ਦੇ ਸੁਣੀ ਜਾਂਦੀ ਸੀ ਤੇ ਸਭ ਨੂੰ ਨਿਆਂ ਦਿੱਤਾ ਜਾਂਦਾ ਸੀ। ਇਹ ਸਾਰਾ ਕੁਝ ਮਹਾਰਾਜੇ ਨੂੰ ਸਿੱਖ ਕੌਮ ਦੇ ਕਈ ਮਹਾਨ ਯੋਧਿਆਂ, ਜਰਨੈਲਾਂ ਤੇ ਵਿਸ਼ੇਸ਼ ਵਿਅਕਤੀਤਵ ਵਾਲੀਆਂ ਸ਼ਖ਼ਸੀਅਤਾਂ ਦੇ ਸਹਿਯੋਗ ਸਦਕਾ ਸੀ। ਜਿੱਥੇ ਖ਼ਾਲਸਾ ਸਰਕਾਰ ਕੋਲ ਸਰਦਾਰ ਹਰੀ ਸਿੰਘ ਜੀ ਨਲਵਾ, ਸਰਦਾਰ ਸ਼ਾਮ ਸਿੰਘ ਜੀ ਅਟਾਰੀ ਆਦਿ ਜਿਹੇ ਮਹਾਨ ਜਰਨੈਲ ਸਨ, ਉੱਥੇ ਇਨ੍ਹਾਂ ਵਿਚੋਂ ਇੱਕ ਸਨ- ਜਥੇਦਾਰ ਅਕਾਲੀ ਫੂਲਾ ਸਿੰਘ ਜੀ, ਜਿਨ੍ਹਾਂ ਦੀ ਮਹਾਨ ਸ਼ਖ਼ਸੀਅਤ ਨੂੰ ਮਹਾਰਾਜਾ ਰਣਜੀਤ ਸਿੰਘ ਜੀ ਦੀ ਪਾਰਖੂ ਅੱਖ ਨੇ ਪਛਾਣ ਕੇ ਆਪਣੇ ਰਾਜ-ਪ੍ਰਬੰਧ ਦੀ ਉਸਾਰੀ ਹਿੱਤ ਲਾਇਆ।

ਮਹਾਰਾਜਾ ਰਣਜੀਤ ਸਿੰਘ ਜਦੋਂ ਸ੍ਰੀ ਅੰਮ੍ਰਿਤਸਰ ਨੂੰ ਆਪਣੇ ਰਾਜ ਵਿਚ ਮਿਲਾਉਣ ਲਈ ਚੜ੍ਹਾਈ ਕਰ ਕੇ ਆਇਆ ਤਾਂ ਜਥੇਦਾਰ ਅਕਾਲੀ ਫੂਲਾ ਸਿੰਘ ਜੀ ਨੇ ਦੋਵਾਂ ਧਿਰਾਂ ਨੂੰ ਸਮਝਾ ਕੇ ਸਮਝੌਤਾ ਕਰਵਾਇਆ ਸੀ। ਇਹ ਸਿਆਣਪ ਭਰਿਆ ਫੈਸਲਾ ਕਰਵਾਉਣ ਨਾਲ ਸ਼ੇਰ-ਏ-ਪੰਜਾਬ ਮਹਾਰਾਜਾ ਰਣਜੀਤ ਸਿੰਘ ਆਪ ਜੀ ਦੀ ਸ਼ਖ਼ਸੀਅਤ ਤੋਂ ਬਹੁਤ ਪ੍ਰਭਾਵਿਤ ਹੋਏ, ਇਸੇ ਦਿਨ ਤੋਂ ਮਹਾਰਾਜੇ ਨਾਲ ਇਨ੍ਹਾਂ ਦੀ ਨੇੜਤਾ ਤੇ ਗੂੜ੍ਹੀ ਮਿੱਤਰਤਾ ਬਣ ਗਈ। ਇਸ ਮਿਲਣੀ ਤੋਂ ਬਾਅਦ ਖ਼ਾਲਸਾ ਫ਼ੌਜ ਦੀ ਕੋਈ ਵੀ ਅਜਿਹੀ ਲੜਾਈ ਨਹੀਂ, ਜਿਸ ਵਿਚ ਅਕਾਲੀ ਫੂਲਾ ਸਿੰਘ ਜੀ ਤੇ ਉਨ੍ਹਾਂ ਦੇ ਜਥੇ ਨੇ ਭਾਗ ਨਾ ਲਿਆ ਹੋਵੇ। ਇਸ ਵਿਚ ਵੀ ਕੋਈ ਅਤਕਥਨੀ ਨਹੀਂ, ਜੇਕਰ ਕਹਿ ਲਿਆ ਜਾਵੇ ਕਿ ਇਨ੍ਹਾਂ ਦੋਵਾਂ ਦੇ ਮੇਲ-ਮਿਲਾਪ ਤੋਂ ਬਾਅਦ ਮਹਾਰਾਜੇ ਦੀ ਕੋਈ ਐਸੀ ਵੱਡੀ ਜੰਗ ਜਾਂ ਮੁਹਿੰਮ ਨਹੀਂ ਜੋ ਅਕਾਲੀ ਜੀ ਦੇ ਸਹਿਯੋਗ ਤੋਂ ਬਿਨਾਂ ਜਿੱਤੀ ਜਾਂ ਪੂਰੀ ਹੋਈ ਹੋਵੇ। ਇਸ ਤਰ੍ਹਾਂ ਬਾਬਾ ਜੀ ਦਾ ਨਾਂ ਖ਼ਾਲਸਾ ਰਾਜ ਦੀ ਫ਼ੌਜ ਦੇ ਪ੍ਰਮੁੱਖ ਜਰਨੈਲਾਂ ਵਿਚ ਵਿਸ਼ੇਸ਼ ਰੂਪ ਵਿਚ ਸ਼ੁਮਾਰ ਹੋ ਗਿਆ। ਅਕਾਲੀ ਫੂਲਾ ਸਿੰਘ ਜੀ ਦੀ ਸ਼ਮੂਲੀਅਤ ਨਾਲ ਕਸੂਰ, ਮੁਲਤਾਨ, ਸ਼ਿਾਵਰ, ਕਸ਼ਮੀਰ ਤੇ ਨੌਸਹਿਰੇ ਆਦਿ ਦੀਆਂ ਛੋਟੀਆਂ ਤੇ ਵੱਡੀਆਂ ਕਈ ਲੜਾਈਆਂ ਲੜੀਆਂ ਤੇ ਜਿੱਤੀਆਂ ਗਈਆਂ।

ਜਥੇਦਾਰ ਅਕਾਲੀ ਫੂਲਾ ਸਿੰਘ ਜੀ ਇੱਕ ਖਾਸ ਵਿਅਕਤੀਤਵ ਦੇ ਮਾਲਕ ਸਨ। ਉਨ੍ਹਾਂ ਨੇ ਸਮਰਪਿਤ ਭਾਵਨਾ ਤੇ ਦ੍ਰਿੜ੍ਹਤਾ ਨਾਲ ਪੰਥਕ ਹਿੱਤਾਂ ਲਈ ਕਾਰਜ ਕੀਤੇ। ਉਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਚਰਨਾਂ ਵਿਚ ਅਰਦਾਸ ਕਰਦੇ ਤੇ ਹੁਕਮਨਾਮਾ ਲੈਣ ਉਪਰੰਤ ਗੁਰੂ ਦੀ ਬਖ਼ਸ਼ਿਸ਼ ਮੰਨ ਕੇ ਮੈਦਾਨ-ਏ-ਜੰਗ ਵਿਚ ਉਤਰਦੇ ਸਨ। ਆਪ ਜੀ ਹਮੇਸ਼ਾ ਹੀ 'ਕਬੀਰ ਮੁਹਿ ਮਰਨੇ ਕਾ ਚਾਉ ਹੈ ਮਰਉ ਤ ਹਰਿ ਕੈ ਦੁਆਰ॥' ਦੇ ਮਹਾਂਵਾਕ ਦੀ ਰੌਸ਼ਨੀ ਵਿਚ ਗਊ-ਗ਼ਰੀਬ, ਮਜ਼ਲੂਮਾਂ ਤੇ ਧਰਮ ਦੀ ਰਾਖੀ ਲਈ ਜੰਗ-ਏ-ਮੈਦਾਨ ਨੂੰ ਵੀ ਪ੍ਰਭੂ ਪਰਮਾਤਮਾ ਦਾ ਦੁਆਰ ਸਮਝਦੇ ਤੇ ਮੌਤ ਦੀ ਪ੍ਰਵਾਹ ਕੀਤੇ ਬਿਨਾਂ ਲੜਦੇ ਸਨ। ਆਪ ਜੀ ਨੇ ਗੁਰੂ ਹਜ਼ੂਰੀ ਵਿਚ ਕੀਤੀ ਅਰਦਾਸ 'ਤੇ ਪਹਿਰਾ ਦਿੰਦਿਆਂ ਜੰਗ ਦੇ ਮੈਦਾਨ ਵਿਚ ਹੀ ਸ਼ਹੀਦੀ ਪਾਈ।

ਜਥੇਦਾਰ ਅਕਾਲੀ ਫੂਲਾ ਸਿੰਘ ਜੀ ਨੌਸ਼ਹਿਰੇ ਦੀ ਜੰਗ ਵਿਚ ੧੪ ਮਾਰਚ, ਸੰਨ ੧੮੨੩ ਈ. ਨੂੰ ਸ਼ਹੀਦ ਹੋਏ। ਜਦੋਂ ਮਹਾਰਾਜਾ ਰਣਜੀਤ ਸਿੰਘ ਜੀ ਨੂੰ ਆਪ ਜੀ ਦੀ ਸ਼ਹੀਦੀ ਦਾ ਪਤਾ ਲੱਗਿਆ ਤਾਂ ਖ਼ਾਲਸਾ ਫ਼ੌਜ ਦੇ ਅਜਿਹੇ ਚੋਣਵੇਂ ਤੇ ਸਿਰਕੱਢ ਆਗੂ ਦੀ ਮੌਤ ਦਾ ਮਹਾਰਾਜੇ ਨੂੰ ਨਿੱਜੀ ਤੌਰ ਤੇ' ਅਫਸੋਸ ਹੋਇਆ, ਕਿਉਂਕਿ ਇਹ ਯੋਧਾ ਮਹਾਰਾਜੇ ਨੂੰ ਔਖੀਆਂ ਘੜੀਆਂ ਵਿਚ ਮਸ਼ਵਰੇ ਦੇਣ ਵਾਲਾ ਹੀ ਨਹੀਂ ਸੀ, ਬਲਕਿ ਰਣ ਤੱਤੇ ਵਿਚ ਮੋਹਰੀ ਹੋ ਕੇ ਜੂਝਣ ਵਾਲਾ ਵੀ ਸੀ। ਇਨ੍ਹਾਂ ਦੀ ਸ਼ਹੀਦੀ ਪ੍ਰਥਾਇ ਮਹਾਰਾਜੇ ਦੇ ਪ੍ਰਤੀਕਰਮ ਨੂੰ ਕਵੀ ਗਣੇਸ਼ਾ ਦਾਸ ਇੰਝ ਬਿਆਨ ਕਰਦਾ ਹੈ-

ਫੂਲਾ ਸਿੰਘ ਜਬ ਮਾਰਿਓ ਸੁਣੀ ਸਾਰ ਸਰਕਾਰ।
ਐਸੋ ਸਿੰਘ ਮਹਾਂਬਲੀ, ਬਿਰਲਾ ਹਮ ਦਰਬਾਰ।

ਇਸ ਮਹਾਨ ਯੋਧੇ ਨੇ ਕੌਮ ਦੀ ਖਾਤਰ ਆਪਣਾ ਸਾਰਾ ਜੀਵਨ ਲਾਇਆ। ਆਪ ਜੀ ਦੀ ਕੁਰਬਾਨੀ ਨੇ ਸਿੱਖ ਇਤਿਹਾਸ ਵਿਚ ਇੱਕ ਨਵਾਂ ਅਧਿਆਇ ਜੋੜ ਦਿੱਤਾ, ਕਿ ਅਰਦਾਸ ਕਰਨ ਉਪਰੰਤ ਸਿੱਖ ਕਦੇ ਵੀ ਪਿੱਛੇ ਨਹੀਂ ਹੱਟਦੇ, ਸਾਹਮਣੇ ਚਾਹੇ ਕਿੰਨਾ ਵੀ ਬਿਖੜਾ ਪੈਂਡਾ ਜਾਂ ਮੁਸ਼ਕਲਾਂ ਹੋਣ।

ਜਥੇਦਾਰ ਅਕਾਲੀ ਫੂਲਾ ਸਿੰਘ ਜੀ ਨੂੰ 'ਖ਼ਾਲਸਾ ਪੰਥ' ਤੇ 'ਖ਼ਾਲਸਾ ਰਾਜ' ਦਾ ਰਾਖਾ ਕਿਹਾ ਜਾਂਦਾ ਹੈ। ਉਨ੍ਹਾਂ ਦੀ ਸ੍ਰੀ ਗੁਰੂ ਗ੍ਰੰਥ ਸਾਹਿਬ ਉਪਰ ਅਥਾਹ ਸ਼ਰਧਾ, ਅਰਦਾਸ ਦਾ ਸੰਕਲਪ ਤੇ ਰਹਿਤ ਮਰਯਾਦਾ ਵਿਚ ਪਰਪੱਕਤਾ ਅਤੇ ਉਨ੍ਹਾਂ ਦੀ ਬੇ-ਮਿਸਾਲ ਸ਼ਹੀਦੀ ਕਰ ਕੇ ਅੱਜ ਵੀ ਪੂਰਾ ਸਿੱਖ ਜਗਤ ਉਨ੍ਹਾਂ ਨੂੰ ਸਿਜਦਾ ਕਰਦਾ ਹੈ। ■

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**
ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

# ਖਾਲਸੇ ਦੀ ਸ਼ਕਤੀਸ਼ਾਲੀ ਉਸਾਰੀ ਦਾ ਪ੍ਰਤੀਕ: ਹੋਲਾ ਮਹੱਲਾ

*-ਡਾ. ਇੰਦਰਜੀਤ ਸਿੰਘ ਵਾਸੂ**

ਦੀਵਾਲੀ ਤੇ ਵੈਸਾਖੀ ਵਾਂਗ ਹੋਲਾ ਮਹੱਲਾ ਪੰਜਾਬ ਦੇ ਜਨ-ਜੀਵਨ ਵਿਚ ਵਿਸ਼ੇਸ਼ ਮਹੱਤਵ ਵਾਲਾ ਮੌਸਮੀ ਤਿਉਹਾਰ ਹੈ। ਇਨ੍ਹਾਂ ਦਿਨਾਂ ਵਿਚ ਸਰਦੀ ਦਾ ਅੰਤ ਹੋ ਜਾਂਦਾ ਹੈ ਤੇ ਸਾਰਾ ਵਾਤਾਵਰਨ ਬਸੰਤ ਰੁੱਤ ਦੀ ਹਰਿਆਲੀ ਤੇ ਨਿੱਘ ਨਾਲ ਸਰਸ਼ਾਰ ਹੋ ਜਾਂਦਾ ਹੈ। ਇਹ ਤਿਉਹਾਰ ਹੋਲੀ ਤੋਂ ਅਗਲੇ ਦਿਨ ਸ੍ਰੀ ਅਨੰਦਪੁਰ ਸਾਹਿਬ ਵਿਖੇ ਪੂਰੇ ਖਾਲਸਾਈ ਜਾਹ-ਓ-ਜਲਾਲ ਨਾਲ ਮਨਾਇਆ ਜਾਂਦਾ ਹੈ। ਇਹ ਤਿਉਹਾਰ ਸ਼ਕਤੀਸ਼ਾਲੀ ਖਾਲਸੇ ਦੀ ਬੀਰ-ਰਸੀ ਸਪਿਰਿਟ ਦਾ ਪ੍ਰਤੀਕ ਹੈ ਤੇ ਦੇਸ਼ ਦੀ ਅਜ਼ਾਦੀ ਦੇ ਲਮੇਰੇ ਸੰਗਰਾਮ ਵਿਚ ਖਾਲਸੇ ਦੀ ਜੁਝਾਰੂ ਭੂਮਿਕਾ ਦਾ ਪ੍ਰਗਟਾਵਾ ਕਰਦਾ ਹੈ। ਸਮੁੱਚੇ ਰੂਪ ਵਿਚ ਹੋਲਾ ਮਹੱਲਾ ਖਾਲਸੇ ਦੀ ਗਤੀਸ਼ੀਲਤਾ ਤੇ ਸੰਘਰਸ਼ਸ਼ੀਲਤਾ ਦਾ ਪ੍ਰਤੀਕ ਬਣ ਕੇ ਸਾਹਮਣੇ ਆਉਂਦਾ ਹੈ। ਇਹ ਪੰਜਾਬੀਆਂ ਨੂੰ ਖਾਸ ਕਰਕੇ ਸਿੱਖ ਕੌਮ ਨੂੰ ਵਿਸ਼ੇਸ਼ ਕਰ ਕੇ ਚੜ੍ਹਦੀ ਕਲਾ, ਖੁਸ਼ੀਆਂ ਖੇੜੇ, ਉਤਸ਼ਾਹ ਤੇ ਉਮਾਹ ਤੇ ਨਿੱਤ-ਨਵੇਂ ਸਜੀਵ ਵਲਵਲੇ ਪ੍ਰਦਾਨ ਕਰਨ ਵਾਲਾ ਤਿਉਹਾਰ ਹੈ।

ਹੋਲੇ ਮਹੱਲੇ ਦਾ ਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਉਸ ਗਤੀਸ਼ੀਲ ਸੋਚ ਦਾ ਪ੍ਰਤੀਕ ਹੈ ਜਿਸ ਰਾਹੀਂ ਉਨ੍ਹਾਂ ਨੇ ਹੋਲੀ ਦੇ ਪਰੰਪਰਿਕ ਤਿਉਹਾਰ ਦੀ ਰੀਤ ਵਿਚ ਨਵਾਂ ਪ੍ਰਯੋਗ ਕਰਦਿਆਂ ਹੋਇਆਂ ਇਸ ਨੂੰ ਆਤਮਿਕ ਤੇ ਸਰੀਰਕ ਖੁਸ਼ਹਾਲੀ ਦਾ ਸਰੂਪ ਦੇ ਦਿੱਤਾ। ਗੁਰਬਾਣੀ ਦੇ ਸੰਦੇਸ਼ ਰਾਹੀਂ ਹੋਲੀ ਖਾਲਸੇ ਲਈ ਸੰਤ-ਸੇਵਾ ਦਾ ਰੂਪ ਧਾਰਦੀ ਹੈ ਤੇ ਪ੍ਰਭੂ ਤੇ ਗੁਰੂ ਦੀਆਂ ਸਿਫ਼ਤਾਂ ਦੇ ਗਾਇਣ ਰਾਹੀਂ ਤਨ-ਮਨ ਦੀ ਸਦੀਵੀ ਬਸੰਤ ਦਾ ਰੁਖ਼ ਅਖ਼ਤਿਆਰ ਕਰਦੀ ਹੈ। ਆਤਮਾ ਮਨੁੱਖੀ ਜੀਵਨ ਦੀ ਸੰਪੂਰਨ ਹਰਿਆਲੀ ਦੇ ਅਹਿਸਾਸ ਨੂੰ ਮਾਣਦੀ ਹੈ ਤੇ ਇਉਂ ਲੱਗਦਾ ਹੈ ਕਿ ਮਨ ਦੇ ਔਗੁਣ ਵਿਚ ਕਈ ਤਰ੍ਹਾਂ ਦੇ ਫੁੱਲਾਂ ਤੇ ਮੇਵਿਆਂ ਵਾਲਾ ਸਵਰਗੀ ਬ੍ਰਿਛ (ਪਾਰਜਾਤ) ਉੱਗ ਆਇਆ ਹੋਵੇ। ਜਿਵੇਂ:

*ਹੋਲੀ ਕੀਨੀ ਸੰਤ ਸੇਵ॥ ਰੰਗੁ ਲਾਗਾ ਅਤਿ ਲਾਲ ਦੇਵ॥*
*ਮਨੁ ਤਨੁ ਮਉਲਿਓ ਅਤਿ ਅਨੂਪ॥ ਸੂਕੈ ਨਾਹੀ ਛਾਵ ਧੂਪ॥*
*ਸਗਲੀ ਰੁਤੀ ਹਰਿਆ ਹੋਇ॥ ਸਦ ਬਸੰਤ ਗੁਰ ਮਿਲੇ ਦੇਵ॥*
*ਬਿਰਖੁ ਜਮਿਓ ਹੈ ਪਾਰਜਾਤ॥ ਫੂਲ ਲਗੇ ਫਲ ਰਤਨ ਭਾਂਤਿ॥*
*ਤ੍ਰਿਪਤਿ ਅਘਾਨੇ ਹਰਿ ਗੁਣਹ ਗਾਇ॥*
*ਜਨ ਨਾਨਕ ਹਰਿ ਹਰਿ ਹਰਿ ਧਿਆਇ॥ (ਪੰਨਾ ੧੧੮੦)*

ਗੁਰਮਤਿ ਦੁਆਰਾ ਹੋਲੀ ਦੇ ਤਿਉਹਾਰ ਨੂੰ ਦਿੱਤਾ ਉਪਰੋਕਤ ਰੂਹਾਨੀ ਰੰਗ ਸਦੀਵੀ ਖੇੜੇ ਵਾਲੇ ਨਵ-ਜੀਵਨ ਦਾ ਪ੍ਰਤੀਕ ਹੈ, ਜਿਸ ਦੇ ਸਾਹਮਣੇ ਭਾਰਤ ਵਿਚ ਅਤਿ ਨੀਵੀਂ ਪੱਧਰ 'ਤੇ ਪ੍ਰਚਲਿਤ, ਇਕ ਦੂਜੇ 'ਤੇ ਚਿੱਕੜ ਸੁੱਟਣ ਦੀ ਰੀਤ ਬੌਣੀ ਪ੍ਰਤੀਤ ਹੁੰਦੀ ਹੈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਹੋਲੀ ਨੂੰ ਹੋਲੇ

**੧੦੦੦, ਅਰਬਨ ਅਸਟੇਟ, ਫਗਵਾੜਾ-੧੪੪੬੩੨*

ਵਿਚ ਤਬਦੀਲ ਕਰ ਕੇ ਇਸ ਨੂੰ ਸ਼ਕਤੀਸ਼ਾਲੀ ਮਨੁੱਖ ਦੀ ਉਸਾਰੀ ਦਾ ਸਰੂਪ ਬਖ਼ਸ਼ ਦਿੱਤਾ ਤੇ ਹੋਲੀ ਮਨਾ ਰਹੇ ਅਜਿੱਤ, ਸ਼ਸਤਰਧਾਰੀ ਤੇ ਆਪਾ ਵਾਰੂ ਜਥਿਆਂ ਦਾ ਰੂਪ ਪ੍ਰਦਾਨ ਕਰ ਦਿੱਤਾ।

ਹੋਲਾ ਮਹੱਲਾ ਸ਼ਬਦ, ਹੋਲਾ ਤੇ ਮਹੱਲਾ ਦੋ ਸ਼ਬਦਾਂ ਦਾ ਸੰਗਮ ਸ਼ਬਦ ਹੈ। ਹੋਲਾ ਹੋਲੀ ਦਾ ਪੁਲਿੰਗ ਰੂਪ ਹੈ ਤੇ ਮਹੱਲਾ ਦਾ ਅਰਥ ਹੈ ਉਹ ਥਾਂ ਜਿਸ 'ਤੇ ਫ਼ਤਿਹ ਪਾ ਕੇ ਪੜਾਅ ਕਰੀਦਾ ਹੈ। ਮਹੱਲਾ ਦਾ ਇਕ ਹੋਰ ਅਰਥ ਦੌੜਨ ਵਾਲਾ ਮੈਦਾਨ ਵੀ ਹੈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਹੋਲਾ ਮਹੱਲਾ ਖਾਲਸੇ ਨੂੰ ਸ਼ਸਤਰ ਤੇ ਯੁੱਧ ਵਿੱਦਿਆ ਵਿਚ ਨਿਪੁੰਨ ਕਰਨ ਲਈ ਅਰੰਭ ਕੀਤਾ ਸੀ। ਉਨ੍ਹਾਂ ਨੇ ਚੇਤ ਵਦੀ ਪਹਿਲੀ ਨੂੰ ਮਸਨੂਈ ਜੰਗ ਦੇ ਅਭਿਆਸ ਦਾ ਦਿਨ ਨਿਸ਼ਚਿਤ ਕੀਤਾ। ਇਸ ਦਿਨ ਹਮਲਾ ਕਰਨ ਲਈ ਇਕ ਥਾਂ ਨਿਯਤ ਕਰ ਕੇ ਦੋ ਦਲ ਬਣਾਏ ਜਾਂਦੇ। ਜਿਸ ਦੇ ਸਰਦਾਰ ਚੁਣਵੇਂ ਸਿੰਘ ਹੋਇਆ ਕਰਦੇ ਸਨ। ਜੋ ਦਲ, ਇੱਕ ਦਲ ਦੇ ਵਾਰਾਂ ਨੂੰ ਰੋਕ ਕੇ ਚਤੁਰਾਈ ਨਾਲ ਖਾਸ ਥਾਂ 'ਤੇ ਕਬਜ਼ਾ ਕਰ ਲੈਂਦਾ, ਉਹ ਜਿੱਤਿਆ ਸਮਝਿਆ ਜਾਂਦਾ। ਉਸ ਨੂੰ ਦੀਵਾਨ ਵਿਚ ਸਿਰੋਪਾ ਬਖ਼ਸ਼ਿਆ ਜਾਂਦਾ (ਭਾਈ ਕਾਨ੍ਹ ਸਿੰਘ ਨਾਭਾ, ਮਹਾਨ ਕੋਸ਼)

ਹੋਲੇ ਮਹੱਲੇ ਦਾ ਪਹਿਲਾ ਪੁਰਬ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ, ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੀ ਸਰਪ੍ਰਸਤੀ ਹੇਠ, ਚੇਤ ਵਦੀ ਪਹਿਲੀ ਸੰਮਤ, ੧੭੫੭ ਨੂੰ ਮਨਾਇਆ। ਇਹ ਥਾਂ ਪਿੱਛੋਂ ਜਾ ਕੇ ਕਿਲ੍ਹਾ ਹੋਲਗੜ੍ਹ ਦੇ ਨਾਮ ਨਾਲ ਪ੍ਰਸਿੱਧ ਹੋਈ। ਅੱਜ ਵੀ ਹੋਲਗੜ੍ਹ ਚੜ੍ਹ ਕੇ, ਚਰਨ ਗੰਗਾ ਪਾਰ ਕਰ ਕੇ, ਫ਼ਤਿਹਗੜ੍ਹ ਤਕ ਪੁੱਜਣ ਦੀ ਪ੍ਰਥਾ ਨੂੰ ਹੋਲੇ ਮਹੱਲੇ ਦੇ ਰੂਪ ਵਿਚ ਨਿਭਾਇਆ ਜਾਂਦਾ ਹੈ। ਇਸ ਵੇਲੇ ਹਰ ਪਾਸੇ ਭਾਵੇ ਰੰਗ ਤੇ ਸੁਗੰਧ ਦਾ ਛਿੜਕਾਅ ਵੀ ਹੁੰਦਾ ਹੈ, ਪਰ ਵਧੇਰੇ ਬਲ ਸ਼ਸਤਰ ਤੇ ਯੁੱਧ-ਵਿੱਦਿਆ ਦੀ ਪ੍ਰਦਰਸ਼ਨੀ 'ਤੇ ਦਿੱਤਾ ਜਾਂਦਾ ਹੈ। ਖਾਲਸੇ ਦਾ ਦ੍ਰਿੜ੍ਹ ਵਿਸ਼ਵਾਸ ਹੈ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਇਸ ਪੁਰਬ ਨੂੰ ਅਰੰਭ ਕਰਨ ਦਾ ਮਨੋਰਥ ਖਾਲਸੇ ਵਿਚ ਯੁੱਧ ਵਿੱਦਿਆ ਦੇ ਚਾਉ ਨੂੰ ਉਤਪੰਨ ਕਰਨਾ। ਉਸ ਨੂੰ ਸਮਾਜਿਕ ਤੇ ਰਾਜਨੀਤਿਕ ਸੁਤੰਤਰਤਾ ਨੂੰ ਪ੍ਰਾਪਤ ਕਰਨ ਲਈ ਤਿਆਰ-ਬਰ-ਤਿਆਰ ਕਰਨਾ, ਆਪਣੇ ਨੀਵੇਂ ਪਸ਼ੂ-ਨੁਮਾ ਆਪੇ ਨੂੰ ਨੱਥ ਪਾਉਣਾ ਤੇ ਮਰਦਾਂ ਵਾਲੀ ਘਾਲ ਘਾਲਣ ਨੂੰ ਉਤਸ਼ਾਹਿਤ ਕਰਨਾ ਸੀ। ਭਾਰਤੀ ਸੱਭਿਆਚਾਰ ਦਾ ਵਿਨਾਸ਼ ਕਰਨ ਵਾਲੀ ਇਸਲਾਮੀ ਕੱਟੜਤਾ ਦੀ ਪ੍ਰਤੀਕ ਮੁਗ਼ਲ ਹਕੂਮਤ ਨੂੰ ਲੋਹ-ਪੁਰਸ਼ ਖਾਲਸੇ ਰਾਹੀਂ ਲੋਹੇ ਦੇ ਚਨੇ ਚਬਾਣਾ ਸੀ।

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਹੋਲੇ ਮਹੱਲੇ ਦੇ ਤਿਉਹਾਰ ਰਾਹੀਂ ਸਿੱਖ-ਧਰਮ ਦੀ ਸਮੁੱਚੀ ਬੀਰ-ਪਰੰਪਰਾ ਨੂੰ ਸਾਂਭਿਆ। ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਬਾਬਰ ਦੇ ਹਮਲੇ ਵੇਲੇ ਭਾਰਤੀਆਂ ਨੂੰ ਗਊਆਂ ਸਮਾਨ ਤੇ ਬਾਬਰ ਨੂੰ ਤਾਕਤਵਰ ਸ਼ੇਰ ਸਮਾਨ ਦੱਸਿਆ ਸੀ ਤੇ ਉਨ੍ਹਾਂ ਨੇ ਇਸ ਅਸਾਵੀਂ ਜੰਗ ਤੇ ਇਤਰਾਜ਼ ਕਰਦਿਆਂ ਫੁਰਮਾਇਆ ਸੀ:

*ਜੇ ਸਕਤਾ ਸਕਤੇ ਕਉ ਮਾਰੇ ਤਾ ਮਨਿ ਰੋਸੁ ਨ ਹੋਈ॥੧॥ਰਹਾਉ॥*
*ਸਕਤਾ ਸੀਹੁ ਮਾਰੇ ਪੈ ਵਗੈ ਖਸਮੈ ਸਾ ਪੁਰਸਾਈ॥ (ਪੰਨਾ ੩੬੦)*

ਉਪਰੋਕਤ ਕਥਨ ਰਾਹੀਂ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਇਕ ਸ਼ਕਤੀਸ਼ਾਲੀ ਮਨੁੱਖ ਦਾ ਸੁਪਨਾ ਲਿਆ ਸੀ ਤੇ ਉਨ੍ਹਾਂ ਨੇ ਉਸ ਮਾਰਗ ਦੀ ਨਿਸ਼ਾਨਦੇਹੀ ਵੀ ਕਰ ਦਿੱਤੀ ਸੀ। ਜਿਸ 'ਤੇ ਚੱਲ ਕੇ ਤਤਕਾਲੀਨ ਮਨੁੱਖ ਨੇ ਆਪਣੀ ਸ਼ਕਤੀਸ਼ਾਲੀ ਸ਼ਖ਼ਸੀਅਤ ਦਾ ਨਿਰਮਾਣ ਕਰਨਾ ਸੀ। ਇਸ ਖੰਡਿਓਂ ਤਿੱਖੇ ਮਾਰਗ 'ਤੇ ਚੱਲਣ ਲਈ ਪ੍ਰਮੁੱਖ ਲੋੜ ਆਪਾ-ਵਾਰੂ-ਪ੍ਰਵਿਰਤੀ ਦੀ ਸੀ ਜਿਸ ਨਾਲ ਮਨੁੱਖ ਸਿਰ ਧੜ ਦੀ ਬਾਜ਼ੀ ਲੱਗਾ ਸਕੇ। ਇਸ ਲਈ ਪ੍ਰੇਰਨਾ ਸ੍ਰੀ ਗੁਰੂ ਨਾਨਕ ਸਾਹਿਬ ਜੀ ਦੇ ਇਸ ਸ਼ਕਤੀਸ਼ਾਲੀ ਫੁਰਮਾਨ ਵਿਚ ਦਰਜ ਹੈ:

*ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥*

*ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥ (ਪੰਨਾ ੧੪੧੨)*

ਹੋਲੇ ਮਹੱਲੇ 'ਤੇ ਇੱਕ ਵਿਸ਼ਾਲ ਖੇਤਰ ਨੂੰ ਯੁੱਧ ਦੇ ਵੱਡੇ ਮੈਦਾਨ ਅਥਵਾ ਅਖਾੜੇ ਦਾ ਰੂਪ ਦਿੱਤਾ ਜਾਂਦਾ ਹੈ। ਇਸ ਅਖਾੜੇ ਦੀ ਪ੍ਰੇਰਨਾ ਵੀ ਸ੍ਰੀ ਗੁਰੂ ਨਾਨਕ ਸਾਹਿਬ ਜੀ ਦੀ ਬਾਣੀ ਵਿਚ ਦਰਜ ਹੈ ਜਿੱਥੇ ਉਹ ਵਿਸ਼ਾਲ ਦੁਨੀਆ ਨੂੰ ਪ੍ਰਭੂ ਦਾ ਅਖਾੜਾ ਦੱਸਦੇ ਹਨ, ਜਿਸ ਵਿਚ ਗੁਰਮੁਖ ਭੜਥੂ ਪਾਉਂਦੇ ਤੇ ਹਾਵੀ ਹੋ ਕੇ ਮਨਮੁਖਾਂ ਨੂੰ ਪਛਾੜਦੇ ਹਨ, ਉਨ੍ਹਾਂ ਦਾ ਕਥਨ ਹੈ:

*ਆਪੇ ਛਿੰਝ ਪਵਾਇ ਮਲਾਖਾੜਾ ਰਚਿਆ॥*
*ਲਥੇ ਭੜਥੂ ਪਾਇ ਗੁਰਮੁਖਿ ਮਚਿਆ॥*
*ਮਨਮੁਖ ਮਾਰੇ ਪਛਾੜਿ ਮੂਰਖ ਕਚਿਆ॥*
*ਆਪਿ ਭਿੜੈ ਮਾਰੇ ਆਪਿ ਆਪਿ ਕਾਰਜੁ ਰਚਿਆ॥ (ਪੰਨਾ ੧੨੮੦)*

ਸ਼ਕਤੀਸ਼ਾਲੀ ਮਨੁੱਖ ਦੀ ਉਸਾਰੀ ਲਈ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਮਨੁੱਖ ਨੂੰ ਆਪਣੇ ਨੀਵੇਂ ਆਪੇ ਵਿਰੁੱਧ ਅੰਤਰੀਵੀ ਸੰਘਰਸ਼ ਰਚਾਉਣ ਦੀ ਪ੍ਰੇਰਨਾ ਦਿੱਤੀ। ਵਾਸ਼ਨਾਵਾਂ ਦੇ ਬੰਧੇਜ ਲਈ ਸਰੀਰ ਨੂੰ ਧੀਰਜ ਅਥਵਾ ਸਹਿਜ ਦਾ ਟਿਕਾਣਾ ਬਣਾਉਣ ਦੀ ਪ੍ਰੇਰਨਾ ਕੀਤੀ। ਮਨੁੱਖ ਨੂੰ ਆਪਣਾ ਦੀਪਕ ਆਪ ਬਣਨ ਲਈ ਬੁੱਧੀ ਨੂੰ ਦੀਵੇ ਵਰਗੀ ਪ੍ਰਜਵਲਿਤ ਬਣਾਉਣ ਦੀ ਸਿੱਖਿਆ ਦਿੱਤੀ। ਉਨ੍ਹਾਂ ਨੇ ਸਫਲ ਸਰੀਰ ਲਈ ਕੰਚਨ ਕਾਇਆ ਦਾ ਸੰਕਲਪ ਦਿੱਤਾ। ਇਹ ਕਾਇਆ ਇੰਦਰਿਆਵੀ ਸੰਜਮ ਤੇ ਨਿਰੰਤਰ ਸਿਮਰਨ ਦੀ ਦਸ਼ਾ ਵਾਲੀ ਹੁੰਦੀ ਹੈ ਜਿਸ ਦੀ ਸੋਨੇ ਵਰਗੀ ਆਭਾ ਦਾ ਤੇਜ਼ ਕਦੇ ਘਟਦਾ ਨਹੀਂ। ਇਸ ਸੰਬੰਧ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਫੁਰਮਾਨ ਇਸ ਪ੍ਰਕਾਰ ਹਨ:

*-ਧੰਨ ਜੀਓ ਤਿਹ ਕੋ ਜਗ ਮੈ ਮੁਖ ਤੇ ਹਰਿ ਚਿਤ ਮੈ ਜੁਧੁ ਬਿਚਾਰੈ . . .*
*ਧੀਰਜ ਧਾਮ ਬਨਾਇ ਇਹੈ ਤਨ ਬੁਧਿ ਸੁ ਦੀਪਕ ਜਿਉ ਉਜੀਆਰੈ।*
*(ਸ੍ਰੀ ਦਸਮ ਗ੍ਰੰਥ)*
*-ਆਤਮ ਉਪਦੇਸ ਭੇਸੁ ਸੰਜਮ ਕੋ ਜਾਪ ਸੁ ਅਜਪਾ ਜਾਪੈ॥*
*ਸਦਾ ਰਹੈ ਕੰਚਨ ਸੀ ਕਾਯਾ ਕਾਲ ਨ ਕਬਹੂੰ ਬਯਾਪੈ। (ਸ੍ਰੀ ਦਸਮ ਗ੍ਰੰਥ)*

ਅਸਲ ਵਿਚ ਸਮੁੱਚੀ ਗੁਰਮਤਿ ਲਹਿਰ ਨੇ ਧਰਮ ਨੂੰ ਸ਼ਖ਼ਸੀਅਤ ਦੇ ਸਮੁੱਚੇ ਵਿਕਾਸ ਨਾਲ ਜੋੜਿਆ। ਸਿੱਖ ਗੁਰੂ ਸਾਹਿਬਾਨ ਨੇ ਮਾਨਵੀ ਹੋਂਦ ਦੇ ਸਾਰੇ ਗੁਣਾਂ ਨੂੰ ਪ੍ਰਫੁੱਲਿਤ ਕਰਨ 'ਤੇ ਜ਼ੋਰ ਦਿੱਤਾ ਤੇ ਧਰਮ ਨੂੰ ਅੰਤਰੀਵ ਸ਼ਕਤੀਆਂ ਦੇ ਵਿਕਾਸ ਨਾਲ ਸੰਜੁਗਤ ਕੀਤਾ ਤੇ ਧਰਮ ਨੂੰ ਚੇਤਨਾ ਦੇ ਉਚੇਰੇ ਪੱਧਰਾਂ 'ਤੇ ਲਿਜਾਣ ਦਾ ਸਾਧਨ ਬਣਾ ਦਿੱਤਾ। ਸ੍ਰੀ ਗੁਰੂ ਅੰਗਦ ਦੇਵ ਜੀ ਨੇ ਵਿਸ਼ੇਸ਼ ਤੌਰ 'ਤੇ ਖਡੂਰ ਸਾਹਿਬ ਵਿਚ ਸਿੱਖਾਂ ਲਈ ਮੱਲ-ਅਖਾੜਾ ਕਾਇਮ ਕੀਤਾ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਹੋਲੇ ਮਹੱਲੇ ਦੇ ਮੌਕੇ 'ਤੇ ਮਸਨੂਈ ਲੜਾਈਆਂ ਦੇ ਅਭਿਆਸ ਰਾਹੀਂ ਮਨੁੱਖ ਦੀ ਸਰੀਰਕ, ਮਾਨਸਿਕ ਤੇ ਆਤਮਿਕ ਸ਼ਕਤੀ ਦੇ ਵਿਕਾਸ 'ਤੇ ਜ਼ੋਰ ਦਿੱਤਾ ਤਾਂਕਿ ਸੰਪੂਰਨ ਸ਼ਕਤੀਸ਼ਾਲੀ ਮਾਨਵੀ ਹਸਤੀ ਦਾ ਸੰਕਲਪ ਪੂਰਾ ਹੋ ਸਕੇ।

ਸ਼ਕਤੀਸ਼ਾਲੀ ਮਾਨਵੀ ਹਸਤੀ ਹੀ ਮਾਨਵ-ਵਿਰੋਧੀ ਲਬੁ ਪਾਪੁ ਦੁਇ ਰਾਜਾ ਮਹਤਾ ਵਾਲੀ ਭ੍ਰਿਸ਼ਟ ਮੁਗ਼ਲੀਆ ਸਾਧਨ-ਪ੍ਰਣਾਲੀ ਨਾਲ ਟੱਕਰ ਲੈ ਸਕਦੀ ਸੀ, ਇਹ ਹਾਵੀ ਹੋਂਦ ਵਾਲੀ ਮਨੁੱਖੀ ਹਸਤੀ ਸਮਾਨਤਾ, ਸੁਤੰਤਰਤਾ ਤੇ ਨਿਆਂ ਦੀਆਂ ਮਨੁੱਖੀ ਕੀਮਤਾਂ ਦੀ ਪ੍ਰਾਪਤੀ ਲਈ ਜ਼ੋਰਦਾਰ ਸੰਘਰਸ਼ ਕਰ ਸਕਦੀ ਸੀ ਅਤੇ ਗੌਰਵ ਤੇ ਸਨਮਾਨ ਵਾਲਾ ਜੀਵਨ ਜੀਅ ਸਕਦੀ ਸੀ। ਬੇਰੋਕ ਸੁਤੰਤਰਤਾ, ਨਿਰੰਤਰ ਨਿਰਭੈਤਾ ਤੇ ਸਮੁੱਚੀ ਖ਼ੁਸ਼ਹਾਲੀ ਵਾਲੇ ਬੇਗਮਪੁਰੇ ਤੇ ਹਲੇਮੀ ਰਾਜ ਦੇ ਸੰਕਲਪਾਂ ਨੂੰ ਸਾਕਾਰ ਕਰ ਸਕਦੀ ਸੀ ਅਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਭਵਿੱਖੀ ਪ੍ਰੋਗਰਾਮ ਨੂੰ ਸੰਪੂਰਨ ਕਰ ਸਕਦੀ ਸੀ।

ਹੋਲੇ ਮਹੱਲੇ ਦੇ ਅਵਸਰ 'ਤੇ ਵਿਸ਼ੇਸ਼ ਕਰਕੇ ਸ਼ਸਤਰਾਂ ਦੀ ਪ੍ਰਦਰਸ਼ਨੀ ਕੀਤੀ ਜਾਂਦੀ ਹੈ। ਇਹ ਸ਼ਸਤਰ ਅਕਾਲ ਪੁਰਖ ਦੀ ਕਾਲ ਸ਼ਕਤੀ ਦੇ ਪ੍ਰਤੀਕ ਹਨ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਅਕਾਲ ਉਸਤਤ ਵਿਚ ਰਾਖਸ਼ਾਂ ਖਾਣੀ ਚੰਡੀ ਅਥਵਾ ਤੇਗ ਦੀ ਸ਼ਕਤੀ ਦੇ ਸੋਹਲੇ ਗਾਣ ਦੇ ਨਾਲ-ਨਾਲ ਕਟਾਰ, ਬਾਣ, ਤੀਰ, ਤੁਫੰਗ, ਗਦਾ, ਸੈਥੀ, ਚੱਕਰ, ਤੀਰ ਤੇ ਤੋਪ ਨੂੰ ਨਮਸਕਾਰ ਕੀਤੀ, ਕਿਉਂਕਿ ਇਨ੍ਹਾਂ ਹਥਿਆਰਾਂ ਦਾ ਸੰਬੰਧ ਦੁਸ਼ਮਣ ਸ਼ਕਤੀਆਂ ਨੂੰ ਸਜ਼ਾ ਦੇਣ ਨਾਲ ਜੁੜਿਆ ਹੋਇਆ ਹੈ। ਮੁਗ਼ਲੀਆ ਹਕੂਮਤ ਦੇ ਡਰ ਦੇ ਵਿਨਾਸ਼ ਲਈ ਗੁਰੂ ਜੀ ਨੇ ਭਾਰਤੀ ਸਮਾਜ ਨੂੰ ਸ਼ਸਤਰਾਂ ਦੀ ਪੂਜਾ ਕਰਨ ਦਾ ਸਪਸ਼ਟ ਸੰਦੇਸ਼ ਦਿੰਦਿਆਂ ਹੋਇਆ ਆਖਿਆ:

*ਅਸਿ ਕ੍ਰਿਪਾਨ ਖੰਡੋ ਖੜਗ ਤੁਪਕ ਤਬਰ ਅਰ ਤੀਰ॥*
*ਸੈਫ ਸਿਰੋਹੀ ਸੈਹਥੀ ਯਹੈ ਹਮਾਰੈ ਪੀਰੁ॥ (ਸ਼ਸਤ੍ਰਨਾਮ ਮਾਲਾ)*

ਇਸੇ ਸ਼ਸਤਰ ਪੂਜਾ ਨੇ ਤਤਕਾਲੀਨ ਮਨੁੱਖ ਨੂੰ ਸੁਤੰਤਰ ਕੀਤਾ। ਉਸ ਨੂੰ ਪ੍ਰਮਾਣਿਕ ਮਨੁੱਖ ਬਣਾਇਆ, ਉਸ ਨੂੰ ਇੱਛਾ ਦੀ ਸੁਤੰਤਰਤਾ ਪ੍ਰਦਾਨ ਕੀਤੀ, ਉਸ ਦਾ ਮਨੋਬਲ ਕਾਇਮ ਕੀਤਾ ਤੇ ਉਹ ਨਵਾਂ ਇਤਿਹਾਸ ਸਿਰਜਣ 'ਚ ਸਮਰੱਥ ਹੋ ਗਿਆ। ਇਤਿਹਾਸ ਵਿਚ ਪਹਿਲੀ ਵਾਰ ਸ਼ਾਸਤਰ ਤੇ ਸ਼ਸਤਰ ਦੇ ਸੰਗਮ ਵਾਲੀ ਸੰਤ-ਸਿਪਾਹੀ, ਅਕਾਲ ਪੁਰਖ ਦੀ ਫ਼ੌਜ ਉਤਪੰਨ ਹੋਈ ਜਿਸ ਦੀ ਬਲਵਾਨ ਸ਼ਕਤੀ ਅੱਗੇ ਮੁਗ਼ਲੀਆ ਹਕੂਮਤ ਦੀ ਇਮਾਰਤ ਢਹਿ ਪਈ ਤੇ ਮਹਾਰਾਜਾ ਰਣਜੀਤ ਸਿੰਘ ਦੀ ਅਗਵਾਈ ਵਿਚ ਪੰਜਾਬ ਦੇ ਲੋਕ ਆਪਣੀ ਧਰਤੀ ਦੇ ਆਪ ਮਾਲਕ ਬਣੇ ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਹੇਠ ਲਿਖਿਆ ਫੁਰਮਾਨ ਪੂਰਨ ਰੂਪ ਵਿਚ ਸਾਕਾਰ ਹੋ ਗਿਆ।

*ਇਨ ਗ੍ਰੀਬ ਸਿੰਘਨ ਕੌ ਦਯੈ ਪਤਿਸ਼ਾਹੀ, ਏ ਯਾਦ ਰਖੈਂ ਹਮਰੀ ਗੁਰਿਆਈ।*
*(ਸ੍ਰੀ ਗੁਰ ਪੰਥ ਪ੍ਰਕਾਸ਼)*

ਇਸ ਤਰ੍ਹਾਂ ਹੋਲਾ ਮਹੱਲਾ ਸਮੇਂ ਉਸੇ ਪੁਰਾਣੀ ਬੀਰ ਰਸੀ ਸਪਿਰਿਟ ਨੂੰ ਸੁਰਜੀਤ ਕੀਤਾ ਜਾਂਦਾ ਹੈ ਜਿਹੜੀ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹੀਦੀ ਤੋਂ ਬਾਅਦ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸ੍ਰੀ ਅਨੰਦਪੁਰ ਸਾਹਿਬ ਵਿਖੇ ਸਿਰਜੀ ਸੀ। ਬੀਰ ਰਸੀ ਵਾਰਾਂ ਦਾ ਗਾਇਨ, ਸਰੀਰਕ ਅਭਿਆਸ, ਰਣਜੀਤ ਨਗਾਰੇ ਵਰਗੀਆਂ ਗੂੰਜਾਂ, ਸ਼ਸਤਰ ਪ੍ਰਦਰਸ਼ਨੀ, ਘੋੜ ਸਵਾਰੀ, ਤੀਰ ਅੰਦਾਜ਼ੀ, ਨੇਜ਼ੇਬਾਜ਼ੀ ਦਾ ਉਹ ਪੁਰਾਣਾ ਬੀਰ ਰਸੀ ਵਾਤਾਵਰਨ ਉਪਜਾਇਆ ਜਾਂਦਾ ਹੈ ਤੇ ਲੋਕ ਉਸ ਵੇਲੇ ਨੂੰ ਯਾਦ ਕਰਦੇ ਹਨ ਜਦੋਂ ਪੰਜਾਬ ਦੇ ਪਿੰਡ-ਪਿੰਡ ਵਿਚ ਸਿੱਖੀ ਦੀ ਇਨਕਲਾਬੀ ਲਹਿਰ ਫੈਲ ਗਈ ਸੀ ਤੇ ਗੁਰ-ਦਰਬਾਰ ਵਿਚ ਭੇਟਾ ਕਰਨ ਵਾਲੀਆਂ ਵਸਤੂਆਂ ਸੰਬੰਧੀ ਨਵੀਆਂ ਹਦਾਇਤਾਂ ਅਨੁਸਾਰ ਘਰਾਂ ਵਿਚ ਬੱਚੇ, ਮਾਤਾ-ਪਿਤਾ ਕੋਲੋਂ ਤੇਜ਼ਧਾਰ ਹਥਿਆਰਾਂ ਤੇ ਬੰਦੂਕਾਂ ਦੀ ਮੰਗ ਕਰਨ ਲੱਗ ਪਏ ਸਨ। ਇਸ ਇਨਕਲਾਬੀ ਤਬਦੀਲੀ ਨੂੰ ਪ੍ਰਗਟ ਕਰਨ ਵਾਲੀ ਸੁਰਜਨ ਫਰਿਹਾਦੀ ਦੇ ਇਕ ਗੀਤ ਦੀਆਂ ਪੰਕਤੀਆਂ ਇਸ ਪ੍ਰਕਾਰ ਹਨ:

*ਸ਼ਾਂਤੀ ਸਰੂਪ (ਪਿਤਾ):*
*ਅੱਗੇ ਸਤਿਗੁਰ ਹੋ ਜਾਂਦਾ ਸੀ*
*ਅਖੰਡ ਪਾਠ 'ਤੇ ਰਾਜ਼ੀ*
*ਸਵਾ ਰੁਪਈਆ, ਇੱਕ ਰੁਮਾਲਾ*
*ਰੰਗਿਆ ਹਵਾ ਪਿਆਜ਼ੀ।*
*ਜੰਗ ਸਿੰਘ (ਬੇਟਾ):*
*ਹੁਣ ਉਹ ਮੰਗੇ ਤੋਪ ਤੁਫੰਗਾਂ,*
*ਘੋੜੇ-ਚੜ੍ਹ ਅਸਵਾਰ।*

*ਇੱਕ ਲੈ ਦੇ ਮੈਨੂੰ ਘੋੜਾ ਬਾਪੂ*
*ਇੱਕ ਲੈ ਦੇ ਤਲਵਾਰ*
*ਸਿਰ ਦੀ ਭੇਟਾ ਸੁੱਖ ਤਾਰਨੀ*
*ਸਤਿਗੁਰ ਦੇ ਦਰਬਾਰ। (ਅਗਲਾ ਕਦਮ, ਕਾਵਿ ਨਾਟਕ, ਪੰਨਾ ੨੧੯)*

ਸਮੁੱਚੇ ਰੂਪ ਵਿਚ ਹੋਲਾ ਮਹੱਲਾ, ਖਾਲਸੇ ਦੇ ਇਤਿਹਾਸਿਕ ਕਿਰਦਾਰ ਨੂੰ ਪ੍ਰਤੱਖ ਕਰਦਾ ਹੈ। ਸਿੱਖ ਇਤਿਹਾਸ ਦੀ ਬੀਰ-ਪਰੰਪਰਾ ਨੂੰ ਸੰਭਾਲਦਾ ਹੈ। ਬਦੇਸ਼ੀ ਰਾਜ ਦੇ ਵਿਨਾਸ਼ ਲਈ ਸਿੱਖ ਧਰਮ ਦੀ ਜੁਝਾਰੂ ਸਪਿਰਿਟ ਦੀ ਪ੍ਰਦਰਸ਼ਨੀ ਕਰਦਾ ਹੈ। ਗੁਰਬਾਣੀ ਤੇ ਸਿੱਖ ਇਤਿਹਾਸ ਰਾਹੀਂ ਮਾਨਵ ਤਬਦੀਲੀ ਦੇ ਦ੍ਰਿਸ਼ ਪੇਸ਼ ਕਰਦਾ ਹੈ। ਹੋਲਾ ਮਹੱਲਾ ਜੰਗੀ ਚੜ੍ਹਤਲਾਂ ਰਾਹੀਂ ਸਿੱਖ ਕੌਮ ਦੇ ਸੁਤੰਤਰ ਆਚਰਨ ਦੇ ਸੰਘਰਸ਼ਸ਼ੀਲ ਬਿੰਬ ਉਸਾਰਦਾ ਹੈ ਤੇ ਸ਼ਕਤੀਸ਼ਾਲੀ ਖਾਲਸੇ ਦੀ ਉਸਾਰੀ ਦੇ ਪ੍ਰਤੀਕ ਵਜੋਂ ਸਾਹਮਣੇ ਆਉਂਦਾ ਹੈ। ਅਜੋਕੇ ਯੁੱਗ ਵਿਚ ਵੀ ਦੇਸ਼ਾਂ-ਵਿਦੇਸ਼ਾਂ ਦੀ ਧਰਤੀ 'ਤੇ ਗਤਕਾਬਾਜ਼ੀ (ਮਾਰਸ਼ਲ ਆਰਟ) ਦੇ ਮੁਕਾਬਲੇ ਕਰਵਾ ਕੇ ਇਸ ਖਾਲਸਾ ਸਪਿਰਿਟ ਨੂੰ ਉਜਾਗਰ ਕੀਤਾ ਜਾਂਦਾ ਹੈ। ■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਦੀ ਰਿਹਾਈ ਲਈ 30 ਲੱਖ ਪ੍ਰੋਫਾਰਮੇ ਭਰ ਕੇ ਰਾਸ਼ਟਰਪਤੀ ਨੂੰ ਭੇਜੇਗੀ- ਐਡਵੋਕੇਟ ਧਾਮੀ

### ਘਰ ਘਰ ਤੱਕ ਪਹੁੰਚਾਈ ਜਾਵੇਗੀ ਦਸਤਖ਼ਤੀ ਮੁਹਿੰਮ, ਯੂਐਨਓ ਕੋਲ ਪਹੁੰਚ ਕਰਨ ਦੀ ਵੀ ਕੀਤੀ ਤਿਆਰੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੀ ਦਸਤਖ਼ਤੀ ਮੁਹਿੰਮ ਹੋਰ ਸਰਗਰਮੀ ਨਾਲ ਅੱਗੇ ਵਧਾਉਣ ਦਾ ਫੈਸਲਾ ਕੀਤਾ ਹੈ। ਇਸ ਮੁਹਿੰਮ ਤਹਿਤ ੧੩ ਲੱਖ ਤੋਂ ਵੱਧ ਲੋਕਾਂ ਵੱਲੋਂ ਸਵੈ-ਇੱਛਾ ਅਨੁਸਾਰ ਪ੍ਰੋਫਾਰਮੇ ਭਰੇ ਜਾ ਚੁੱਕੇ ਹਨ ਅਤੇ ਸ਼੍ਰੋਮਣੀ ਕਮੇਟੀ ਨੇ ਹੁਣ ਇਸ ਦਾ ਵਿਸਥਾਰ ਕਰਦਿਆਂ ਕਰੀਬ ੩੦ ਲੱਖ ਲੋਕਾਂ ਤੱਕ ਪੁੱਜਣ ਦਾ ਟੀਚਾ ਮਿਥਿਆ ਹੈ। ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਦੀ ਅਗਵਾਈ ਵਿਚ ਪਿੰਡ ਪੱਧਰ ਤੱਕ ਇਹ ਮੁਹਿੰਮ ਲਿਜਾਣ ਲਈ ਰੂਪ-ਰੇਖਾ ਤਿਆਰ ਕੀਤੀ ਗਈ ਹੈ, ਜਿਸ ਤਹਿਤ ਧਰਮ ਪ੍ਰਚਾਰ ਲਈ ਪਿੰਡਾਂ ਵਿਚ ਜਾਣ ਸਮੇਂ ਪ੍ਰਚਾਰਕ ਜਥੇ ਪ੍ਰੋਫਾਰਮੇ ਵੀ ਭਰਵਾਉਣਗੇ। ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਮੀਟਿੰਗਾਂ ਦਾ ਸਿਲਸਿਲਾ ਵੀ ਸ਼ੁਰੂ ਕੀਤਾ ਗਿਆ ਹੈ। ਉਨ੍ਹਾਂ ਅੱਜ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਧਰਮ ਪ੍ਰਚਾਰ ਦੇ ਅੰਮ੍ਰਿਤਸਰ ਜੋਨ ਨਾਲ ਸਬੰਧਤ ਸ਼੍ਰੋਮਣੀ ਕਮੇਟੀ ਮੈਂਬਰਾਂ, ਪ੍ਰਚਾਰਕਾਂ ਅਤੇ ਦਫ਼ਤਰ 'ਚ ਕੰਮ ਕਰਦੇ ਮੁਲਾਜ਼ਮਾਂ ਨਾਲ ਇਕੱਤਰਤਾ ਕਰਕੇ ਲਹਿਰ ਨੂੰ ਪ੍ਰਚੰਡ ਕਰਨ ਬਾਰੇ ਵਿਚਾਰ-ਵਟਾਂਦਰਾ ਕੀਤਾ।

ਇਸੇ ਦੌਰਾਨ ਐਡਵੋਕੇਟ ਧਾਮੀ ਨੇ ਦੱਸਿਆ ਕਿ ਬਹੁਤ ਸਾਰੇ ਲੋਕਾਂ ਵੱਲੋਂ ਦਸਤਖ਼ਤੀ ਮੁਹਿੰਮ ਦਾ ਹਿੱਸਾ ਬਣਨ ਸਬੰਧੀ ਇੱਛਾ ਪ੍ਰਗਟਾਈ ਜਾ ਰਹੀ ਹੈ, ਪਰੰਤੂ ਇਤਿਹਾਸਕ ਗੁਰਦੁਆਰਾ ਸਾਹਿਬਾਨ ਤੱਕ ਨਾ ਪੁੱਜ ਸਕਣ ਕਰਕੇ ਉਹ ਵਾਂਝੇ ਰਹਿ ਰਹੇ ਹਨ। ਇਸ ਨੂੰ ਵੇਖਦਿਆਂ ਪਿੰਡ ਪੱਧਰ ਤੱਕ ਪ੍ਰੋਫਾਰਮੇ ਪਹੁੰਚਾਉਣ ਲਈ ਸ਼੍ਰੋਮਣੀ ਕਮੇਟੀ ਆਪਣੀ ਜ਼ੁੰਮੇਵਾਰੀ ਨਿਭਾਵੇਗੀ। ਉਨ੍ਹਾਂ ਦੱਸਿਆ ਕਿ ਇਸ ਮੁਹਿੰਮ ਤਹਿਤ ੩੦ ਲੱਖ ਪ੍ਰੋਫਾਰਮੇ ਭਰਵਾ ਕੇ ਰਾਸ਼ਟਰਪਤੀ ਦੇ ਨਾਂ 'ਤੇ ਗਵਰਨਰ ਨੂੰ ਸੌਂਪੇ ਜਾਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਹਾਲ ਹੀ ਵਿਚ ਸਥਾਪਤ ਕੀਤੇ ਗਏ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੇ ਨੁਮਾਇੰਦਿਆਂ ਨਾਲ ਵਿਚਾਰ-ਵਟਾਂਦਰਾ ਕਰਕੇ ਇਸ ਮੁਹਿੰਮ ਨੂੰ ਆਨਲਾਈਨ ਢੰਗ ਨਾਲ ਵਿਦੇਸ਼ਾਂ ਵਿਚ ਵੀ ਸਰਗਰਮ ਕੀਤਾ ਜਾ ਰਿਹਾ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਬੰਦੀ ਸਿੰਘਾਂ ਨਾਲ ਕੀਤੇ ਜਾ ਰਹੇ ਵਿਤਕਰੇ ਅਤੇ ਮਨੁੱਖਤਾ ਵਿਰੋਧੀ ਵਰਤਾਰੇ ਦਾ ਮਾਮਲਾ ਯੂਐਨਓ ਪਾਸ ਉਠਾਉਣ ਲਈ ਵੀ ਸ਼੍ਰੋਮਣੀ ਕਮੇਟੀ ਕਾਰਜਸ਼ੀਲ ਹੈ। ਇਸ ਨੂੰ ਲੈ ਕੇ ਕਾਨੂੰਨੀ ਸਲਾਹਕਾਰਾਂ ਅਤੇ ਬੁੱਧੀਜੀਵੀਆਂ ਦੇ ਮਸ਼ਵਰੇ ਨਾਲ ਪੱਤਰ ਤਿਆਰ ਕੀਤਾ ਜਾ ਰਿਹਾ ਹੈ, ਜਿਸ ਨੂੰ ਜਲਦ ਯੂਐਨਓ ਨੂੰ ਭੇਜਿਆ ਜਾਵੇਗਾ।

ਐਡਵੋਕੇਟ ਧਾਮੀ ਨੇ ਇਹ ਵੀ ਜਾਣਕਾਰੀ ਦਿੱਤੀ ਕਿ ਗੁਰਮੀਤ ਰਾਮ ਰਹੀਮ ਨੂੰ ਸਰਕਾਰਾਂ ਦੀ

(ਬਾਕੀ ਪੰਨਾ ੨੨ 'ਤੇ)



ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਸਬੰਧੀ ਇਕੱਤਰਤਾ ਵਿਚ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸ਼੍ਰੋਮਣੀ ਕਮੇਟੀ ਮੈਂਬਰਾਨ, ਅਧਿਕਾਰੀ ਤੇ ਕਰਮਚਾਰੀ। (1 ਫਰਵਰੀ)



ਸ੍ਰੀ ਦਰਬਾਰ ਸਾਹਿਬ ਦੀ ਪਰਕਰਮਾ ਵਿਚ ਤੈਨਾਤ ਕੀਤੇ ਗਾਈਡਾਂ ਨਾਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਓ.ਐਸ.ਡੀ. ਸ. ਸਤਬੀਰ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ।(1 ਫਰਵਰੀ)



ਬੰਦੀ ਸਿੰਘਾਂ ਦੀ ਰਿਹਾਈ ਦੀ ਦਸਤਖ਼ਤੀ ਮੁਹਿੰਮ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ, ਆਲਮਗੀਰ, ਲੁਧਿਆਣਾ ਵਿਖੇ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦੀ ਇਕੱਤਰਤਾ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਇਸ ਸਮੇਂ ਹਾਜ਼ਰ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਅਤੇ ਸੀਨੀਅਰ ਅਕਾਲੀ ਆਗੂ। (11 ਫਰਵਰੀ)



ਨਾਨਕਸ਼ਾਹੀ ਸੰਮਤ 555 ਦਾ ਕੈਲੰਡਰ ਜਾਰੀ ਕਰਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਕੌਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਜਸਪਾਲ ਸਿੰਘ ਵਧੀਕ ਮੈਨੇਜਰ, ਡਾ. ਰਾਜਵਿੰਦਰ ਸਿੰਘ ਜੋਗਾ ਰੀਸਰਚ ਸਕਾਲਰ ਅਤੇ ਹੋਰ। (13 ਫਰਵਰੀ)





ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਤਹਿਤ ਹਲਕਾ ਅਟਾਰੀ ਵਿਖੇ ਪਹਿਲੇ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। ਹੇਠਾਂ- ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਨਾਲ ਸਾਬਕਾ ਕੈਬਨਿਟ ਮੰਤਰੀ ਸ. ਗੁਲਜ਼ਾਰ ਸਿੰਘ ਰਣੀਕੇ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਿੰਦਰਪਾਲ ਸਿੰਘ ਲਾਲੀ ਰਣੀਕੇ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸਾਬਕਾ ਮੈਂਬਰ ਸ. ਹਰਦਲਬੀਰ ਸਿੰਘ ਸ਼ਾਹ, ਬੀਬੀ ਕੰਵਲਜੀਤ ਕੌਰ ਰਣੀਕੇ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਅਮਰੀਕ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸੁਪਰਡੈਂਟ ਸ. ਰਾਜਿੰਦਰ ਸਿੰਘ ਰੂਬੀ ਤੇ ਹੋਰ। (18 ਫਰਵਰੀ)



ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਵਿਸ਼ੇਸ਼ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (20 ਫਰਵਰੀ)



ਕੈਨੇਡਾ ਦੇ ਮੈਂਬਰ ਪਾਰਲੀਮੈਂਟ ਕੈਵਿਨ ਲੈਮਰੂਕਸ ਦਾ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। ਨਾਲ ਹਨ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਭਾਈ ਰਾਮ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਅਤੇ ਹੋਰ। (21 ਫਰਵਰੀ)




ਗੋਧਰਪੁਰ ਵਿਖੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਸਾਲਾਨਾ ਯਾਦ 'ਚ ਕਰਵਾਏ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। (21 ਫਰਵਰੀ)



ਗੋਧਰਪੁਰ ਵਿਖੇ ਗੁਰਮਤਿ ਸਮਾਗਮ ਦੌਰਾਨ ਵੱਖ-ਵੱਖ ਸਕੂਲਾਂ ਦੇ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਵਜੀਫਾ ਰਾਸ਼ੀ (1 ਕਰੋੜ 13 ਲੱਖ) ਦੇ ਚੈੱਕ ਦਿੰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। ਨਾਲ ਹਨ ਅਕਾਲੀ ਆਗੂ ਸ. ਰਵੀਕਰਨ ਸਿੰਘ ਕਾਹਲੋਂ, ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡੇ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਕੁਲਦੀਪ ਸਿੰਘ ਤੇੜਾ, ਬੀਬੀ ਜਸਬੀਰ ਕੌਰ ਜੱਫਰਵਾਲ, ਸ. ਗੁਰਵਿੰਦਰ ਸਿੰਘ ਸ਼ਾਮਪੁਰਾ, ਸ. ਸੁਖਵਰਸ਼ ਸਿੰਘ ਪੰਨੂ, ਸ. ਜਸਬੀਰ ਸਿੰਘ ਘੁੰਮਣ, ਸ. ਸੁਖਬੀਰ ਸਿੰਘ ਵਾਹਲਾ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਬਾਬਾ ਸੁੱਖਾ ਸਿੰਘ ਸਰਹਾਲੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ। (21 ਫਰਵਰੀ)



ਚੰਡੀਗੜ੍ਹ ਦੀ ਕਲਗੀਧਰ ਨਿਵਾਸ ਵਿਖੇ ਅੰਤ੍ਰਿੰਗ ਕਮੇਟੀ ਦੀ ਹੰਗਾਮੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (24 ਫਰਵਰੀ)




ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਦੀ ਤਜਵੀਜ਼ ਸਬੰਧੀ ਕੌਮੀ ਘੱਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਨਾਲ ਇਕੱਤਰਤਾ ਵਿਚ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਰਘਬੀਰ ਸਿੰਘ ਸਹਾਰਨਮਾਜਰਾ, ਦਿੱਲੀ ਤੋਂ ਸਿੱਖ ਆਗੂ ਭਾਈ ਸੁਖਵਿੰਦਰ ਸਿੰਘ ਬੱਬਰ, ਬੀਬੀ ਰਣਜੀਤ ਕੌਰ ਅਤੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਤੇ ਹੋਰ। (3 ਫਰਵਰੀ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਮੌਕੇ ਵੱਖ-ਵੱਖ ਸੂਬਿਆਂ ਤੋਂ ਪੁੱਜੇ ਡਾਕਟਰਾਂ ਨਾਲ ਨਾਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ। (2 ਫਰਵਰੀ)




ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ 'ਚ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਹਜ਼ੂਰੀ ਰਾਗੀ ਭਾਈ ਸੁਖਮੰਦਰ ਸਿੰਘ ਆਸਟ੍ਰੇਲੀਆ ਨੂੰ ਪ੍ਰੋ. ਅਵਤਾਰ ਸਿੰਘ ਜੀ ਨਾਜ਼ ਯਾਦਗਾਰੀ ਸਨਮਾਨ ਨਾਲ ਨਿਵਾਜਦੇ ਹੋਏ ਮੈਂਬਰ ਜਥੇਦਾਰ ਮੰਗਵਿੰਦਰ ਸਿੰਘ ਖਾਪੜਖੇੜੀ, ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ ਤੇ ਹੋਰ। (22 ਫਰਵਰੀ)



ਰਾਮ ਤਲਾਈ ਚੌਂਕ ਨਜ਼ਦੀਕ ਪੁਰਾਣੀ ਹੰਸਲੀ ਦੇ ਸਥਾਨ 'ਤੇ ਸੰਗਤਾਂ ਦੀ ਸਹੂਲਤ ਲਈ ਕਾਰ ਪਾਰਕਿੰਗ ਅਤੇ ਲੰਗਰ ਰਸਦਾਂ ਲਈ ਸਟੋਰ ਦੀ ਉਸਾਰੀ ਲਈ ਕਾਰ ਸੇਵਾ ਦੀ ਆਰੰਭਤਾ ਸਮੇਂ ਅਰਦਾਸ ਵਿਚ ਸ਼ਾਮਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲੇ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਹੋਰ। (27 ਫਰਵਰੀ)



ਸੂਚਨਾ ਕੇਂਦਰ ਵਿਖੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਪ੍ਰਗਟਾਉਂਦਿਆਂ 1 ਕਰੋੜ ਰੁਪਏ ਦਾ ਚੈੱਕ ਚੇਅਰਮੈਨ ਸ੍ਰੀ ਸੰਜੈ ਬਜਨੀਕਾ, ਐਮਡੀ ਸ੍ਰੀ ਪ੍ਰੇਮ ਬਜਨੀਕਾ, ਸ੍ਰੀ ਸੰਜੈ ਅਗਰਵਾਲ ਏਜੀਐਮ ਸ੍ਰੀ ਬੀਐਸ ਜਸਵਾਲ ਸੈਂਚੁਰੀ ਪਲਾਈ ਬੋਰਡ ਕੰਪਨੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਨੂੰ ਸੌਂਪਦੇ ਹੋਏ, ਨਾਲ ਹਨ ਸ. ਜਸਵਿੰਦਰ ਸਿੰਘ ਮੀਤ ਸਕੱਤਰ ਤੇ ਹੋਰ। (28 ਫਰਵਰੀ)

(ਪੰਨਾ ੧੮ ਦਾ ਬਾਕੀ)

ਸਰਪ੍ਰਸਤੀ ਵਿਰੁੱਧ ਸ਼੍ਰੋਮਣੀ ਕਮੇਟੀ ਵੱਲੋਂ ਉੱਚ ਅਦਾਲਤ ਵਿਚ ਪਟੀਸ਼ਨ ਦਾਇਰ ਕਰਨ ਲਈ ਵੀ ਤਿਆਰੀਆਂ ਮੁਕੰਮਲ ਹਨ। ਇਸ ਸਬੰਧ ਵਿਚ ਇਸੇ ਹਫ਼ਤੇ ਹੀ ਪਟੀਸ਼ਨ ਦਾਇਰ ਕੀਤੀ ਜਾਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਸਰਵਨ ਸਿੰਘ ਕੁਲਾਰ, ਭਾਈ ਮਨਜੀਤ ਸਿੰਘ, ਸ. ਬਲਜੀਤ ਸਿੰਘ ਜਲਾਲਉਸਮਾਂ, ਬੀਬੀ ਕਿਰਨਜੋਤ ਕੌਰ, ਸ. ਅਮਰਜੀਤ ਸਿੰਘ ਬੰਡਾਲਾ, ਸ. ਗੁਰਮੀਤ ਸਿੰਘ ਬੂਹ, ਸ. ਬਲਵਿੰਦਰ ਸਿੰਘ ਵੇਈਂਪੂਈਂ, ਬੀਬੀ ਗੁਰਪ੍ਰੀਤ ਕੌਰ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਪ੍ਰੀਤਮ ਸਿੰਘ ਮਲਸੀਆਂ, ਸ. ਦਰਸ਼ਨ ਸਿੰਘ ਸ਼ੇਰ ਖਾਂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਦਰਸ਼ਨ ਸਿੰਘ ਬਰਾੜ, ਸ. ਅਮਰੀਕ ਸਿੰਘ ਵਿਛੋਆ, ਬੀਬੀ ਜੋਗਿੰਦਰ ਕੌਰ, ਬੀਬੀ ਜਸਬੀਰ ਕੌਰ ਜੱਫਰਵਾਲ, ਬੀਬੀ ਸਵਰਨ ਕੌਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਕੁਲਦੀਪ ਸਿੰਘ ਤੇੜਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ ਕੰਗ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਪ੍ਰੋ. ਸੁਖਦੇਵ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਰਾਜਿੰਦਰ ਸਿੰਘ ਰੂਬੀ, ਮੈਨੇਜਰ ਸ. ਸੁਖਰਾਜ ਸਿੰਘ, ਸ. ਹਰਪ੍ਰੀਤ ਸਿੰਘ, ਹੈੱਡ ਪ੍ਰਚਾਰਕ ਸ. ਜਗਦੇਵ ਸਿੰਘ ਸਮੇਤ ਹੋਰ ਹਾਜ਼ਰ ਸਨ।੧ ਫ਼ਰਵਰੀ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਦਰਬਾਰ ਸਾਹਿਬ ਦੀ ਪਰਕਰਮਾ ਵਿਚ ਤੈਨਾਤ ਕੀਤੇ ਪੰਜ ਗਾਈਡ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜਦੀ ਦੇਸ਼ ਵਿਦੇਸ਼ ਦੀ ਸੰਗਤ ਨੂੰ ਲੋੜੀਂਦੀ ਜਾਣਕਾਰੀ ਦੇਣ ਲਈ ਪਰਕਰਮਾ ਅੰਦਰ ਪੰਜ ਗਾਈਡ ਤੈਨਾਤ ਕੀਤੇ ਹਨ। ਬੀਤੇ ਕੁਝ ਦਿਨ ਪਹਿਲਾਂ ਲਗਾਏ ਗਏ ਇਨ੍ਹਾਂ ਕਰਮਚਾਰੀਆਂ ਨੂੰ ਸ੍ਰੀ ਦਰਬਾਰ ਸਾਹਿਬ ਵਿਖੇ ਪੰਜਾਬ ਤੋਂ ਬਾਹਰੋਂ ਪੁੱਜਦੀ ਸੰਗਤ ਨੂੰ ਸਿੱਖ ਇਤਿਹਾਸ ਅਤੇ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਇਤਿਹਾਸਕ ਅਸਥਾਨਾਂ, ਰਿਹਾਇਸ਼ ਅਤੇ ਲੰਗਰ ਆਦਿ ਬਾਰੇ ਜਾਣਕਾਰੀ ਦੇਣ ਲਈ ਜ਼ੁੰਮੇਵਾਰੀ ਦਿੱਤੀ ਗਈ ਹੈ। ਇਸ ਦੇ ਨਾਲ ਹੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਅਦਬ-ਸਤਿਕਾਰ ਅਤੇ ਮਰਯਾਦਾ ਬਾਰੇ ਵੀ ਸੰਗਤ ਨੂੰ ਜਾਗਰੂਕ ਕਰਦੇ ਰਹਿਣ ਲਈ ਆਖਿਆ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਇਨ੍ਹਾਂ ਗਾਈਡਾਂ ਨੂੰ ਮਿਲ ਕੇ ਲੋੜੀਂਦੇ ਦਿਸ਼ਾ-ਨਿਰਦੇਸ਼ ਜਾਰੀ ਕੀਤੇ। ਐਡਵੋਕੇਟ ਧਾਮੀ ਨੇ ਇਨ੍ਹਾਂ ਨੂੰ ਆਖਿਆ ਕਿ ਹਰ ਸ਼ਰਧਾਲੂ ਨੂੰ ਅਦਬ ਸਹਿਤ ਲੋੜੀਂਦੀ ਜਾਣਕਾਰੀ ਦਿੱਤੀ ਜਾਵੇ ਅਤੇ ਸਿੱਖ ਸੱਭਿਆਚਾਰ ਅਤੇ ਮਰਯਾਦਾ ਤੋਂ ਅਣਜਾਣ ਸ਼ਰਧਾਲੂਆਂ ਨੂੰ ਗੁਰੂ ਘਰ ਅੰਦਰ ਸ਼ਰਧਾ ਤੇ ਸਤਿਕਾਰ ਭੇਟ ਕਰਨ ਮੌਕੇ ਇਥੋਂ ਦੀਆਂ ਰਵਾਇਤਾਂ ਅਤੇ ਪ੍ਰੰਪਰਾਵਾਂ ਦਾ ਪਾਲਣ ਕਰਨ ਲਈ ਪ੍ਰੇਰਿਆ ਜਾਵੇ। ਇਸ ਸਬੰਧ ਵਿਚ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੂਰੀ ਦੁਨੀਆਂ ਵਿੱਚੋਂ ਸ਼ਰਧਾਲੂ ਪੁੱਜਦੇ ਹਨ, ਜਿਨ੍ਹਾਂ ਨੂੰ ਇਥੋਂ ਦੀ ਮਰਯਾਦਾ ਅਤੇ ਅਦਬ-ਸਤਿਕਾਰ

ਬਾਰੇ ਜਾਣਕਾਰੀ ਦੇਣ ਦੇ ਨਾਲ-ਨਾਲ ਇਥੇ ਸ਼ਰਧਾਲੂਆਂ ਨੂੰ ਦਿੱਤੀਆਂ ਜਾਣ ਵਾਲੀਆਂ ਸੇਵਾਵਾਂ ਬਾਰੇ ਜਾਗਰੂਕਤਾ ਦੇ ਮੱਦੇਨਜ਼ਰ ਗਾਈਡ ਤੈਨਾਤ ਕੀਤੇ ਗਏ ਹਨ। ਉਨ੍ਹਾਂ ਦੱਸਿਆ ਕਿ ਇਹ ਗਾਈਡ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਕੀਤੇ ਫੈਸਲੇ ਅਨੁਸਾਰ ਪਹਿਲਾਂ ਤੋਂ ਹੀ ਕਾਰਜਸ਼ੀਲ ਸ੍ਰੀ ਦਰਬਾਰ ਸਾਹਿਬ ਦੇ ਉਨ੍ਹਾਂ ਕਰਮਚਾਰੀਆਂ ਵਿੱਚੋਂ ਚੁਣੇ ਗਏ ਹਨ, ਜਿਨ੍ਹਾਂ ਦੀ ਯੋਗਤਾ ਤਸੱਲੀਬਖ਼ਸ਼ ਹੈ। ਇਹ ਗਾਈਡ ਲਗਾਉਣ ਤੋਂ ਬਾਅਦ ਚੰਗੇ ਨਤੀਜੇ ਸਾਹਮਣੇ ਆ ਰਹੇ ਹਨ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਪ੍ਰੀਤਮ ਸਿੰਘ ਮਲਸੀਆਂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਿਸ਼ਾਨ ਸਿੰਘ ਅਤੇ ਸ. ਬਿਕਰਮਜੀਤ ਸਿੰਘ ਝੰਗੀ ਹਾਜ਼ਰ ਸਨ।੧ ਫ਼ਰਵਰੀ

# ਭਾਰਤ ਦੇ ਵੱਖ ਵੱਖ ਸੂਬਿਆਂ ਤੋਂ ਪੁੱਜੇ ਡਾਕਟਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਭਾਰਤ ਦੇ ਵੱਖ-ਵੱਖ ਸੂਬਿਆਂ ਤੋਂ ਇਥੇ ਪੁੱਜੇ ਡਾਕਟਰਾਂ ਦੇ ਵਫ਼ਦ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਹ ਡਾਕਟਰ ਇਕ ਕਾਨਫਰੰਸ ਵਿਚ ਸ਼ਾਮਲ ਹੋਣ ਲਈ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਆਏ ਸਨ। ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਪ੍ਰਗਟਾਉਣ ਮੌਕੇ ਡਾਕਟਰ ਸਾਹਿਬਾਨ ਨੇ ਕਿਹਾ ਕਿ ਇਹ ਉਨ੍ਹਾਂ ਦੀ ਖੁਸ਼ਕਿਸਮਤੀ ਹੈ ਕਿ ਉਨ੍ਹਾਂ ਨੇ ਮਾਨਵਤਾ ਨੂੰ ਜੋੜਨ ਵਾਲੇ ਅਸਥਾਨ ਦੇ ਦਰਸ਼ਨ ਕੀਤੇ ਹਨ। ਉਨ੍ਹਾਂ ਆਖਿਆ ਕਿ ਪੂਰੀ ਦੁਨੀਆਂ ਦੇ ਲੋਕ ਇਥੋਂ ਆਸ਼ੀਰਵਾਦ ਲੈ ਕੇ ਜਾਂਦੇ ਹਨ ਅਤੇ ਇਥੋਂ ਦਾ ਅਧਿਆਤਮਿਕ ਵਾਤਾਵਰਣ ਮਾਨਵਤਾ ਦੇ ਭਲੇ ਲਈ ਪ੍ਰੇਰਿਤ ਕਰਨ ਵਾਲਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਡਾਕਟਰਾਂ ਦੇ ਵਫ਼ਦ ਨੂੰ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਅਸਥਾਨਾਂ ਅਤੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਸਮੇਤ ਹੋਰ ਸੇਵਾਵਾਂ ਸਬੰਧੀ ਜਾਣਕਾਰੀ ਦਿੱਤੀ। ਇਸੇ ਦੌਰਾਨ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਡਾਕਟਰ ਸਾਹਿਬਾਨ ਨੂੰ ਧਾਰਮਿਕ ਪੁਸਤਕਾਂ ਦੇ ਕੇ ਸਨਮਾਨਿਤ ਵੀ ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਹਰਿੰਦਰ ਸਿੰਘ ਰੋਮੀ, ਸ. ਰਣਧੀਰ ਸਿੰਘ, ਸ. ਜਤਿੰਦਰਪਾਲ ਸਿੰਘ, ਸ. ਜਤਿੰਦਰ ਸਿੰਘ ਲਾਲੀ ਤੇ ਹੋਰ ਮੌਜੂਦ ਸਨ।੨ ਫ਼ਰਵਰੀ

# ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਦੀ ਤਜਵੀਜ਼ ਸ਼੍ਰੋਮਣੀ ਕਮੇਟੀ ਵੱਲੋਂ ਮੂਲੋਂ ਰੱਦ

## ਸਿੱਖ ਮਰਯਾਦਾ ਨਾਲ ਸਮਝੌਤੇ ਦੇ ਮਾਮਲੇ 'ਚ ਕੋਈ ਅਪੀਲ-ਦਲੀਲ ਪ੍ਰਵਾਨ ਨਹੀਂ-ਭਾਈ ਗਰੇਵਾਲ

## ਕੌਮੀ ਘੱਟਗਿਣਤੀ ਕਮਿਸ਼ਨ ਵੱਲੋਂ ਸੱਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਵਫਦ ਨੇ ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਸਬੰਧੀ ਕਿਸੇ ਵੀ ਚਰਚਾ ਨੂੰ ਫਜ਼ੂਲ ਦੱਸਿਆ

ਅੰਮ੍ਰਿਤਸਰ- ਕੌਮੀ ਘੱਟਗਿਣਤੀ ਕਮਿਸ਼ਨ ਵਲੋਂ ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਦੀ ਤਜਵੀਜ਼

ਸਬੰਧੀ ਸਿੱਖ ਸੰਸਥਾਵਾਂ ਨਾਲ ਵਿਚਾਰ-ਵਟਾਂਦਰੇ ਲਈ ਸੱਦੀ ਇਕੱਤਰਤਾ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਵਫਦ ਨੇ ਸਪੱਸ਼ਟ ਲਫ਼ਜ਼ਾਂ ਵਿਚ ਕਿਹਾ ਕਿ ਸਿੱਖ ਰਹਿਣੀ ਅਤੇ ਪਛਾਣ ਦੇ ਮਾਮਲੇ ਵਿਚ ਕਿਸੇ ਵੀ ਤਰ੍ਹਾਂ ਦਾ ਦਖਲ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ, ਇਸ ਲਈ ਕਿਸੇ ਵੀ ਸੂਰਤ ਵਿਚ ਸਿੱਖ ਫੌਜੀਆਂ ਦੇ ਸਿਰਾਂ 'ਤੇ ਲੋਹਟੋਪ ਪ੍ਰਵਾਨ ਨਹੀਂ ਹੈ।

ਅੱਜ ਨਵੀਂ ਦਿੱਲੀ ਵਿਚ ਕੌਮੀ ਘੱਟਗਿਣਤੀ ਕਮਿਸ਼ਨ ਦੇ ਦਫਤਰ ਵਿਚ ਹੋਈ ਇਕੱਤਰਤਾ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦੇ ਦਿਸ਼ਾ-ਨਿਰਦੇਸ਼ਾਂ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਭੇਜੇ ਵਫਦ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਰਘਬੀਰ ਸਿੰਘ ਸਹਾਰਨਮਾਜਰਾ, ਦਿੱਲੀ ਤੋਂ ਸਿੱਖ ਆਗੂ ਭਾਈ ਸੁਖਵਿੰਦਰ ਸਿੰਘ ਬੱਬਰ, ਬੀਬੀ ਰਣਜੀਤ ਕੌਰ ਅਤੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਨੇ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਕੋਲ ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਦੀ ਸਰਕਾਰ ਦੀ ਤਜਵੀਜ਼ 'ਤੇ ਸਖ਼ਤ ਇਤਰਾਜ਼ ਜਤਾਉਂਦਿਆਂ ਇਕ ਨੁਕਾਤੀ ਵਿਚਾਰ ਰੱਖਿਆ ਕਿ ਲੋਹਟੋਪ ਦੇ ਮਾਮਲੇ 'ਤੇ ਕੋਈ ਵੀ ਤਰਕ ਜਾਂ ਵਿਚਾਰ-ਵਟਾਂਦਰਾ ਨਹੀਂ ਹੋ ਸਕਦਾ। ਸ਼੍ਰੋਮਣੀ ਕਮੇਟੀ ਵਫਦ ਨੇ ਕੌਮੀ ਘੱਟਗਿਣਤੀ ਕਮਿਸ਼ਨ ਵਲੋਂ ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਦੇ ਮਾਮਲੇ 'ਤੇ ਸਹਿਮਤੀ ਬਣਾਉਣ ਦੀ ਨੀਅਤ ਨਾਲ ਕੁਝ ਸਾਬਕਾ ਸਿੱਖ ਅਧਿਕਾਰੀਆਂ ਅਤੇ ਧਾਰਮਿਕ ਸ਼ਖ਼ਸੀਅਤਾਂ ਦੇ ਨਾਲ ਵਿਚਾਰ-ਵਟਾਂਦਰੇ ਦੀ ਪੇਸ਼ਕਸ਼ ਨੂੰ ਮੂਲੋਂ ਅਪ੍ਰਵਾਨ ਕਰਦਿਆਂ ਆਪਣਾ ਲਿਖਤੀ ਪੱਖ ਦੇ ਕੇ ਆਖਿਆ ਕਿ ਸਿੱਖ ਧਰਮ ਵਿਚ ਜਦ ਟੋਪੀ ਪਾਉਣਾ ਵਰਜਿਤ ਕਰਮ ਹੈ ਤਾਂ ਫਿਰ ਲੋਹਟੋਪ ਪਾਉਣ ਦੇ ਮਾਮਲੇ ਵਿਚ ਕੋਈ ਵੀ ਚਰਚਾ ਕਰਨ ਦਾ ਸਵਾਲ ਹੀ ਪੈਦਾ ਨਹੀਂ ਹੁੰਦਾ। ਉਨ੍ਹਾਂ ਇਤਿਹਾਸ ਵਿਚੋਂ ਮਿਸਾਲਾਂ ਦਿੰਦਿਆਂ ਆਖਿਆ ਕਿ ਵਿਸ਼ਵ ਜੰਗਾਂ, ਭਾਰਤ ਦੀ ਆਜ਼ਾਦੀ ਮਗਰੋਂ ਦੇਸ਼ ਲਈ ਲੜੀਆਂ ਜੰਗਾਂ ਦੌਰਾਨ ਸਿੱਖ ਸਿਪਾਹੀਆਂ ਨੇ ਕਦੇ ਵੀ ਲੋਹਟੋਪ ਨਹੀਂ ਪਹਿਨਿਆ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਦੁਆਰਾ ਬਖਸ਼ੀ ਦਸਤਾਰ ਦੇ ਨਾਲ ਸਿੱਖ ਫ਼ੌਜੀਆਂ ਨੇ ਹਮੇਸ਼ਾ ਦੁਸ਼ਮਣ ਦਾ ਮੁਕਾਬਲਾ ਕੀਤਾ ਅਤੇ ਉਨ੍ਹਾਂ ਨੂੰ ਲੋਹੇ ਦੇ ਚਣੇ ਚਬਾਏ।

ਸ਼੍ਰੋਮਣੀ ਕਮੇਟੀ ਦੇ ਵਫਦ ਨੇ ਲਿਖਤੀ ਪੱਖ ਕੌਮੀ ਘੱਟਗਿਣਤੀ ਕਮਿਸ਼ਨ ਨੂੰ ਸੌਂਪਦਿਆਂ ਸਿੱਖ ਇਤਿਹਾਸ, ਪਰੰਪਰਾ ਅਤੇ ਸਿੱਖ ਰਹਿਤ ਮਰਯਾਦਾ ਨੂੰ ਧਿਆਨ ਵਿਚ ਰੱਖਦਿਆਂ ਕੇਂਦਰ ਸਰਕਾਰ ਤੋਂ ਮੰਗ ਕੀਤੀ ਹੈ ਕਿ ਉਹ ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਦਾ ਫੈਸਲਾ ਤੁਰੰਤ ਵਾਪਸ ਲਿਆ ਜਾਵੇ।੩ ਫਰਵਰੀ

# ਭਾਰਤ ਸਰਕਾਰ ਘੱਟਗਿਣਤੀਆਂ ਨਾਲ ਸਬੰਧਤ ਵਿਦਿਆਰਥੀਆਂ ਦੀ ਫੈਲੋਸ਼ਿਪ ਮੁੜ ਚਾਲੂ ਕਰੇ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਘੱਟਗਿਣਤੀਆਂ ਨਾਲ ਸਬੰਧਤ ਵਿਦਿਆਰਥੀਆਂ ਨੂੰ ਭਾਰਤ ਸਰਕਾਰ ਵੱਲੋਂ ਦਿੱਤੀ ਜਾਂਦੀ ਸਕਾਲਰਸ਼ਿਪ ਨੂੰ ਮੁੜ ਚਾਲੂ ਕਰਨ ਦੀ ਮੰਗ ਕੀਤੀ ਹੈ। ਇਸ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਇਕ ਪੱਤਰ ਲਿਖਿਆ ਹੈ। ਦੱਸਣਯੋਗ ਹੈ ਕਿ ਘੱਟਗਿਣਤੀ ਭਾਈਚਾਰਿਆਂ ਨਾਲ ਸਬੰਧ ਰੱਖਣ ਵਾਲੇ ਵਿਦਿਆਰਥੀਆਂ ਨੂੰ ਭਾਰਤ ਸਰਕਾਰ ਵੱਲੋਂ ਮੌਲਾਨਾ ਅਜ਼ਾਦ ਨੈਸ਼ਨਲ ਫੈਲੋਸ਼ਿਪ ਅਤੇ ਪ੍ਰੀ-ਮੈਟ੍ਰਿਕ ਸਕਾਲਰਸ਼ਿਪ ਤਹਿਤ ਵਜੀਫੇ ਦਿੱਤੇ ਜਾਂਦੇ ਸਨ, ਜਿਸ ਨੂੰ ਪਿਛਲੇ ਸਾਲ ਤੋਂ ਬੰਦ ਕਰ ਦਿੱਤਾ

ਗਿਆ ਹੈ। ਇਸ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਸਰਕਾਰ ਪਾਸੋਂ ਮੁੜ ਨਜ਼ਰਸਾਨੀ ਮੰਗੀ ਹੈ। ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਪਾਸੋਂ ਇਸ ਨੂੰ ਲੈ ਕੇ ਦਖ਼ਲ ਦੀ ਮੰਗ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਆਖਿਆ ਹੈ ਕਿ ਦੇਸ਼ ਅੰਦਰ ਲੰਮੇ ਸਮੇਂ ਤੋਂ ਚੱਲ ਰਹੀ ਇਸ ਸਕੀਮ ਦੇ ਬੰਦ ਹੋਣ ਨਾਲ ਵੱਡੀ ਗਿਣਤੀ ਵਿਚ ਵਿਦਿਆਰਥੀ ਪ੍ਰਭਾਵਿਤ ਹੋਣਗੇ। ਘੱਟਗਿਣਤੀ ਕੌਮਾਂ ਨਾਲ ਸਬੰਧ ਰੱਖਣ ਵਾਲੇ ਵਿਦਿਆਰਥੀਆਂ ਨੂੰ ਖੋਜ ਕਾਰਜਾਂ ਅਤੇ ਪੜ੍ਹਾਈ ਲਈ ਇਸ ਫੈਲੋਸ਼ਿਪ ਤੋਂ ਵਾਂਝਿਆਂ ਕਰਨਾ ਬੇਹੱਦ ਮੰਦਭਾਗਾ ਹੈ। ਦੇਸ਼ ਦੀ ਤਰੱਕੀ ਲਈ ਅਜਿਹੀਆਂ ਯੋਜਨਾਵਾਂ ਬੇਹੱਦ ਕਾਰਗਰ ਸਾਬਤ ਹੁੰਦੀਆਂ ਹਨ, ਪਰੰਤੂ ਸਰਕਾਰ ਵੱਲੋਂ ਜਾਣਬੁਝ ਕੇ ਘੱਟਗਿਣਤੀਆਂ ਨੂੰ ਨਜ਼ਰਅੰਦਾਜ਼ ਕਰਨਾ ਦੇਸ਼ ਹਿੱਤ ਵਿਚ ਨਹੀਂ ਹੈ। ਉਨ੍ਹਾਂ ਕਿਹਾ ਕਿ ਜੇਕਰ ਸਰਕਾਰ ਦੀ ਕਾਰਜਸ਼ੈਲੀ ਘੱਟਗਿਣਤੀਆਂ ਪ੍ਰਤੀ ਅਜਿਹੀ ਹੀ ਰਹੀ ਤਾਂ ਉਨ੍ਹਾਂ ਅੰਦਰ ਸਰਕਾਰ ਪ੍ਰਤੀ ਉਦਾਸਨੀਤਾ ਅਤੇ ਬੇਵਿਸ਼ਵਾਸ਼ੀ ਪੈਦਾ ਹੋਣੀ ਯਕੀਨੀ ਹੈ। ਇਸ ਲਈ ਸਰਕਾਰ ਨੂੰ ਘੱਟਗਿਣਤੀਆਂ ਨਾਲ ਸਬੰਧਤ ਮਸਲਿਆਂ 'ਤੇ ਖੁਲ੍ਹਦਿਲੀ ਨਾਲ ਵਿਚਾਰ ਕਰਨੀ ਚਾਹੀਦੀ ਹੈ, ਤਾਂ ਜੋ ਸਰਕਾਰ ਪ੍ਰਤੀ ਲੋਕਾਂ ਦਾ ਵਿਸ਼ਵਾਸ ਬਣਿਆ ਰਹੇ। ਐਡਵੋਕੇਟ ਧਾਮੀ ਨੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਅਪੀਲ ਕੀਤੀ ਕਿ ਉਹ ਬੰਦ ਹੋਈ ਸਕਾਲਰਸ਼ਿਪ ਨੂੰ ਮੁੜ ਚਾਲੂ ਕਰਵਾਉਣ।

੪ ਫ਼ਰਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਭਗਤ ਰਵਿਦਾਸ ਜੀ ਦੇ ਜਨਮ ਦਿਹਾੜੇ ਮੌਕੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਰਵਿਦਾਸ ਜੀ ਦਾ ਜਨਮ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਸੇਵਕ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ ਅਤੇ ਅਰਦਾਸ ਭਾਈ ਪ੍ਰਗਟ ਸਿੰਘ ਨੇ ਕੀਤੀ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸੰਗਤ ਨੂੰ ਪਾਵਨ ਹੁਕਮਨਾਮਾ ਸਰਵਨ ਕਰਵਾਇਆ। ਉਨ੍ਹਾਂ ਭਗਤ ਰਵਿਦਾਸ ਜੀ ਦੇ ਜੀਵਨ ਬਾਰੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਭਗਤ ਜੀ ਦੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਪਾਵਨ ਬਾਣੀ ਅਕਾਲ ਪੁਰਖ ਦੀ ਭਗਤੀ ਦੀ ਪ੍ਰੇਰਣਾ ਦੇਣ ਦੇ ਨਾਲ-ਨਾਲ ਸਰਬ-ਸਾਂਝੀਵਾਲਤਾ ਦੀ ਗੱਲ ਕਰਦੀ ਹੈ। ਉਨ੍ਹਾਂ ਸੰਗਤ ਨੂੰ ਪ੍ਰੇਰਨਾ ਕਰਦਿਆਂ ਕਿਹਾ ਕਿ ਭਗਤ ਰਵਿਦਾਸ ਜੀ ਨੇ ਸਮਾਜ ਦੀ ਖੁਸ਼ਹਾਲੀ ਲਈ ਜੋ ਰਸਤਾ ਦਿਖਾਇਆ, ਉਸ 'ਤੇ ਚੱਲ ਕੇ ਅਸੀਂ ਆਪਣਾ ਜੀਵਨ ਅਨੰਦਮਈ ਬਣਾ ਸਕਦੇ ਹਾਂ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਨਿਸ਼ਾਨ ਸਿੰਘ ਜਫਰਵਾਲ, ਸ. ਗੁਰਤਿੰਦਰਪਾਲ ਸਿੰਘ ਕਾਦੀਆਂ ਆਦਿ ਮੌਜੂਦ ਸਨ।੫ ਫ਼ਰਵਰੀ

# ਸਿੱਖ ਰਹਿਣੀ ਦੇ ਮਾਮਲੇ 'ਚ ਕਿਸੇ ਵੀ ਤਰ੍ਹਾਂ ਦੀ ਦਖਲ ਅੰਦਾਜੀ ਬਰਦਾਸ਼ਤ ਨਹੀਂ ਕੀਤੀ ਜਾ ਸਕਦੀ- ਸਕੱਤਰ

ਅੰਮ੍ਰਿਤਸਰ- ਕੌਮੀ ਘੱਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਵਲੋਂ ਭਾਰਤ ਸਰਕਾਰ ਦੁਆਰਾ ਸਿੱਖ ਫੌਜੀਆਂ ਨੂੰ ਲੋਹਟੋਪ ਪਹਿਨਾਉਣ ਬਾਰੇ ਤਜਵੀਜ਼ ਦੀ ਕੀਤੀ ਜਾ ਰਹੀ ਵਕਾਲਤ

'ਤੇ ਪ੍ਰਤੀਕ੍ਰਿਆ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਨੇ ਕਿਹਾ ਸਿੱਖ ਰਹਿਣੀ ਅਤੇ ਪਛਾਣ ਦੇ ਮਾਮਲੇ ਵਿਚ ਕਿਸੇ ਵੀ ਤਰ੍ਹਾਂ ਦੀ ਦਖਲ ਅੰਦਾਜੀ ਬਰਦਾਸ਼ਤ ਨਹੀਂ ਕੀਤੀ ਜਾ ਸਕਦੀ। ਉਨ੍ਹਾਂ ਕਿਹਾ ਕਿ ਬੀਤੇ ਦਿਨੀ ਕੌਮੀ ਘੱਟਗਿਣਤੀ ਕਮਿਸ਼ਨ ਵੱਲੋਂ ਕੀਤੀ ਗਈ ਮੀਟਿੰਗ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਦੀ ਅਗਵਾਈ ਵਿਚ ਭੇਜੇ ਵਫਦ ਨੇ ਆਪਣਾ ਲਿਖਤੀ ਪੱਖ ਦੇ ਕੇ ਸਰਕਾਰ ਦੀ ਤਜਵੀਜ ਨੂੰ ਮੂਲੋ ਰੱਦ ਕੀਤਾ ਸੀ। ਉਨ੍ਹਾਂ ਕਿਹਾ ਕਿ ਘੱਟ ਗਿਣਤੀ ਕਮਿਸ਼ਨ ਦਾ ਕੰਮ ਘਟ ਗਿਣਤੀਆਂ ਦੇ ਹੱਕਾਂ ਦੀ ਰਾਖੀ ਹੁੰਦਾ ਹੈ ਪਰ ਸ. ਇਕਬਾਲ ਸਿੰਘ ਲਾਲਪੁਰਾ ਸਰਕਾਰ ਦੇ ਗਲਤ ਫੈਸਲਿਆਂ ਨੂੰ ਲਾਗੂ ਕਰਵਾਉਣ ਲਈ ਲਗੇ ਹੋਏ ਹਨ।

ਉਨ੍ਹਾਂ ਕਿਹਾ ਕਿ ਸਿੱਖ ਧਰਮ ਵਿਚ ਟੋਪੀ ਪਾਉਣਾ ਪ੍ਰਵਾਨ ਹੀ ਨਹੀਂ ਤਾਂ ਫਿਰ ਲੋਹਟੋਪ ਪਾਉਣ ਦੇ ਮਾਮਲੇ ਵਿਚ ਧਾਰਮਿਕ ਆਗੂਆਂ ਨੂੰ ਅਪੀਲਾਂ ਕਰਨੀਆਂ ਕਿਸੇ ਤਰ੍ਹਾਂ ਵੀ ਠੀਕ ਨਹੀਂ। ਉਨ੍ਹਾਂ ਕਿਹਾ ਕਿ ਸ. ਲਾਲਪੁਰਾ ਨੂੰ ਇਤਿਹਾਸ ਵੱਲ ਝਾਤ ਮਾਰਨੀ ਚਾਹੀਦੀ ਹੈ। ਗੁਰੂ ਸਾਹਿਬਾਨ ਦੁਆਰਾ ਬਖਸ਼ੀ ਦਸਤਾਰ ਦੇ ਨਾਲ ਸਿੱਖ ਫ਼ੌਜੀਆਂ ਨੇ ਹਮੇਸ਼ਾ ਹੀ ਦੁਸ਼ਮਣ ਦਾ ਮੁਕਾਬਲਾ ਕੀਤਾ ਹੈ। ਵਿਸ਼ਵ ਜੰਗਾਂ ਦੌਰਾਨ ਅਤੇ ਭਾਰਤ ਦੀ ਆਜ਼ਾਦੀ ਮਗਰੋਂ ਦੇਸ਼ ਲਈ ਲੜੀਆਂ ਜੰਗਾਂ ਦੌਰਾਨ ਵੀ ਸਿੱਖ ਸਿਪਾਹੀਆਂ ਨੇ ਦਸਤਾਰਾਂ ਬੰਨ ਕੇ ਹੀ ਜੰਗਾਂ ਲੜੀਆਂ ਸਨ, ਕਦੇ ਲੋਹਟੋਪ ਨਹੀਂ ਪਹਿਨੇ ਸਨ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ, ਪਰੰਪਰਾ ਅਤੇ ਸਿੱਖ ਰਹਿਤ ਮਰਯਾਦਾ ਨੂੰ ਧਿਆਨ ਵਿਚ ਰੱਖਦਿਆਂ ਕੇਂਦਰ ਸਰਕਾਰ ਨੂੰ ਇਹ ਫੈਸਲਾ ਤੁਰੰਤ ਵਾਪਸ ਲੈਣਾ ਚਾਹੀਦਾ ਹੈ।੬ ਫਰਵਰੀ

# ਪਾਕਿਸਤਾਨ 'ਚ ਸਿੱਖ ਭਰਾਵਾਂ ਦੇ ਕੇਸਾਂ ਦੀ ਬੇਅਦਬੀ ਕਰਨ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ ਦੇ ਜਿਲ੍ਹਾ ਨਨਕਾਣਾ ਸਾਹਿਬ ਵਿਚ ਦੋ ਸਿੱਖ ਭਰਾਵਾਂ ਦੇ ਕੇਸਾਂ ਦੀ ਬੇਅਦਬੀ ਕਰਨ ਦੀ ਸਖ਼ਤ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਵਿਚ ਪਿਛਲੇ ਸਮੇਂ ਦੌਰਾਨ ਕਈ ਵਾਰ ਸਿੱਖਾਂ 'ਤੇ ਹਮਲੇ ਹੋ ਚੁੱਕੇ ਹਨ, ਪਰ ਪੁਲਿਸ ਵੱਲੋਂ ਦੋਸ਼ੀਆਂ ਖਿਲਾਫ ਬਣਦੀ ਕਾਰਵਾਈ ਨਹੀਂ ਕੀਤੀ ਜਾਂਦੀ। ਉਨ੍ਹਾਂ ਕਿਹਾ ਕਿ ਤਾਜਾ ਮਾਮਲੇ ਵਿਚ ਵੀ ਪੁਲਿਸ ਵੱਲੋਂ ਕਿਸੇ ਵੀ ਦੋਸ਼ੀ ਨੂੰ ਗ੍ਰਿਫਤਾਰ ਨਹੀਂ ਕੀਤਾ ਗਿਆ, ਸਗੋਂ ਸਿੱਖਾਂ 'ਤੇ ਦਬਾਅ ਬਣਾਇਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਪਾਕਿਸਤਾਨ ਸਰਕਾਰ ਤੋਂ ਮੰਗ ਕੀਤੀ ਕਿ ਮਾਮਲੇ ਦੀ ਗੰਭੀਰਤਾ ਨੂੰ ਵੇਖਦਿਆਂ ਦੋਸ਼ੀਆਂ ਖਿਲਾਫ ਤੁਰੰਤ ਕਾਰਵਾਈ ਕੀਤੀ ਜਾਵੇ। ਉਨ੍ਹਾਂ ਭਾਰਤ ਸਰਕਾਰ ਨੂੰ ਵੀ ਅਪੀਲ ਕੀਤੀ ਕਿ ਉਹ ਕੂਟਨੀਤਕ ਪੱਧਰ 'ਤੇ ਪਾਕਿਸਤਾਨ ਸਰਕਾਰ ਨਾਲ ਗੱਲ ਕਰਕੇ ਸਿੱਖਾਂ ਦੀ ਸੁਰੱਖਿਆ ਯਕੀਨੀ ਬਣਾਵੇ।੬ ਫਰਵਰੀ

# ਤੁਰਕੀ ਅਤੇ ਸੀਰੀਆ 'ਚ ਆਏ ਭੁਚਾਲ ਕਾਰਨ ਪ੍ਰਭਾਵਿਤਾਂ ਲਈ ਸ਼੍ਰੋਮਣੀ ਕਮੇਟੀ ਨੇ ਸਹਾਇਤਾ ਦੀ ਕੀਤੀ ਪੇਸ਼ਕਸ਼

## ਕੁਦਰਤੀ ਆਫ਼ਤਾਂ ਸਮੇਂ ਮਨੁੱਖਤਾ ਦੀ ਸੇਵਾ ਲਈ ਹਮੇਸ਼ਾ ਤਤਪਰ ਰਹੀ ਹੈ ਸ਼੍ਰੋਮਣੀ ਕਮੇਟੀ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਤੁਰਕੀ ਅਤੇ ਸੀਰੀਆ 'ਚ ਭੂਚਾਲ ਆਉਣ ਕਾਰਨ ਹੋਏ ਜਾਨੀ ਤੇ ਮਾਲੀ ਨੁਕਸਾਨ 'ਤੇ ਦੁੱਖ ਪ੍ਰਗਟ ਕਰਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਸਹਾਇਤਾ ਦੀ ਪੇਸ਼ਕਸ਼ ਕੀਤੀ ਹੈ। ਐਡਵੋਕੇਟ ਧਾਮੀ ਨੇ ਭਾਰਤ ਵਿਚ ਤੁਰਕੀ ਦੇ ਅੰਬੈਸਡਰ ਫਿਰਾਤ ਸੁਨੇਲ, ਤੁਰਕੀ ਵਿਚ ਭਾਰਤ ਦੇ ਅੰਬੈਸਡਰ ਡਾ. ਵਰਿੰਦਰਪਾਲ, ਸੀਰੀਆ ਵਿਚ ਭਾਰਤ ਦੀ ਅੰਬੈਂਸੀ ਦੇ ਇੰਚਾਰਜ ਸ੍ਰੀ ਸੁਰਿੰਦਰ ਕੁਮਾਰ ਯਾਦਵ ਅਤੇ ਭਾਰਤ ਵਿਚ ਸੀਰੀਆ ਦੇ ਐਬੰਸਡਰ ਡਾ. ਬੱਸਮ ਸਿਫੇਦੀਨ ਅਲਖਾਤਿਬ ਨੂੰ ਪੱਤਰ ਲਿਖ ਕੇ ਹਮਦਰਦੀ ਪ੍ਰਗਟਾਈ ਹੈ। ਉਨ੍ਹਾਂ ਕਿਹਾ ਕਿ ਸਿੱਖ ਧਰਮ ਵਿਚ 'ਵੰਡ ਛਕਣਾ' ਅਤੇ 'ਸਰਬੱਤ ਦਾ ਭਲਾ' ਗੁਰੂ ਸਾਹਿਬਾਨ ਵੱਲੋਂ ਬਖ਼ਸ਼ਿਸ਼ ਕੀਤੇ ਮਹੱਤਵਪੂਰਨ ਸਿਧਾਂਤ ਹਨ ਅਤੇ ਇਸੇ ਦੀ ਰੌਸ਼ਨੀ ਵਿਚ ਸਿੱਖਾਂ ਦੀ ਸਿਰਮੌਰ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਲੋੜਵੰਦਾਂ ਦੀ ਸਹਾਇਤਾ ਲਈ ਕਾਰਜ ਕਰਦੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਕੁਦਰਤੀ ਆਫ਼ਤਾਂ ਸਮੇਂ ਮਨੁੱਖਤਾ ਦੀ ਸੇਵਾ ਵਿਚ ਹਮੇਸ਼ਾ ਹੀ ਤਤਪਰ ਰਹੀ ਹੈ ਅਤੇ ਲੋੜ ਅਨੁਸਾਰ ਲੋੜਵੰਦਾਂ ਲਈ ਸਹਾਇਤਾ ਦੇ ਤੌਰ 'ਤੇ ਕੱਪੜੇ, ਰਾਸ਼ਣ ਤੇ ਹੋਰ ਲੋੜੀਂਦਾ ਸਮਾਨ ਮੁਹੱਈਆ ਕਰਵਾਉਂਦੀ ਰਹੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਤੁਰਕੀ ਅਤੇ ਸੀਰੀਆ ਵਿਚ ਆਏ ਭੂਚਾਲ ਨਾਲ ਵੱਡਾ ਜਾਨੀ ਅਤੇ ਮਾਲੀ ਨੁਕਸਾਨ ਹੋਣ ਕਰਕੇ ਉਥੇ ਵੱਸਦੇ ਨਾਗਰਿਕਾਂ ਨਾਲ ਦਿਲੀ ਹਮਦਰਦੀ ਹੈ। ਉਨ੍ਹਾਂ ਕਿਹਾ ਕਿ ਉਹ ਅਜਿਹੇ ਸਮੇਂ ਲੋਕਾਂ ਦੇ ਦੁੱਖ ਵਿਚ ਸ਼ਰੀਕ ਹਨ ਅਤੇ ਉਥੋਂ ਦੀਆਂ ਸਰਕਾਰਾਂ ਨੂੰ ਸਿੱਖ ਸੰਸਥਾ ਵੱਲੋਂ ਸਹਾਇਤਾ ਦੀ ਪੇਸ਼ਕਸ਼ ਕਰਦਿਆਂ ਸ਼੍ਰੋਮਣੀ ਕਮੇਟੀ ਨਾਲ ਤਾਲਮੇਲ ਦੀ ਅਪੀਲ ਕਰਦੇ ਹਨ।

੭ ਫ਼ਰਵਰੀ

# ਤੁਰਕੀ ਅਤੇ ਸੀਰੀਆ 'ਚ ਭੂਚਾਲ ਦੌਰਾਨ ਮਰਨ ਵਾਲਿਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸ਼ਰਧਾਂਜਲੀ

## ਸ਼੍ਰੋਮਣੀ ਕਮੇਟੀ ਮੱਦਦ ਲਈ ਤਿਆਰ, ਸਰਕਾਰ ਦੇਵੇ ਇਜਾਜ਼ਤ- ਭਾਈ ਗਰੇਵਾਲ

ਅੰਮ੍ਰਿਤਸਰ- ਬੀਤੇ ਦਿਨੀਂ ਤੁਰਕੀ ਅਤੇ ਸੀਰੀਆ 'ਚ ਆਏ ਭਿਆਨਕ ਭੂਚਾਲ ਦੌਰਾਨ ਅਕਾਲ ਚਲਾਣਾ ਕਰ ਗਏ ਲੋਕਾਂ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਰਧਾਜਲੀ ਦਿੱਤੀ ਗਈ। ਇਥੇ ਸ਼੍ਰੋਮਣੀ ਕਮੇਟੀ ਮੁੱਖ ਦਫ਼ਤਰ ਵਿਖੇ ਮੂਲਮੰਤਰ ਅਤੇ ਗੁਰਮੰਤਰ ਦਾ ਜਾਪ ਕਰਕੇ ਵਿਛੜੀਆਂ ਰੂਹਾਂ ਨਮਿਤ ਅਰਦਾਸ ਕੀਤੀ ਗਈ ਅਤੇ ਜ਼ਖ਼ਮੀਆਂ ਦੀ ਸਿਹਤਯਾਬੀ ਦੀ ਵੀ ਕਾਮਨਾ ਕੀਤੀ। ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ ਕੱਲ੍ਹ ਤੁਰਕੀ ਅਤੇ ਸੀਰੀਆ ਦੇ ਭੂਚਾਲ ਪ੍ਰਭਾਵਿਤ ਖੇਤਰਾਂ ਵਿਚ ਮਾਨਵ ਭਲਾਈ ਦੀਆਂ ਸੇਵਾਵਾਂ ਦੀ ਪੇਸ਼ਕਸ਼ ਕਰਦਿਆਂ ਸਰਕਾਰਾਂ ਨੂੰ ਪੱਤਰ ਵੀ ਲਿਖੇ ਸਨ। ਸ਼੍ਰੋਮਣੀ ਕਮੇਟੀ ਚਾਹੁੰਦੀ ਹੈ ਕਿ ਗੁਰੂ ਸਾਹਿਬ ਦੇ ਫਲਸਫੇ ਅਨੁਸਾਰ ਇਸ ਕੁਦਰਤੀ ਆਫ਼ਤ ਦੇ ਪੀੜ੍ਹਤਾਂ ਦੀ ਵੀ ਮੱਦਦ ਕੀਤੀ ਜਾਵੇ।

ਇਸੇ ਤਹਿਤ ਹੀ ਕੌਮ ਵੱਲੋਂ ਸੰਵੇਦਨਾ ਪ੍ਰਗਟ ਕਰਦਿਆਂ ਅੱਜ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅਰਦਾਸ ਸਮਾਗਮ ਆਯੋਜਤ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਇਸ ਵਕਤ ਸਮੁੱਚੀ ਮਾਨਵਤਾ ਤੁਰਕੀ ਅਤੇ ਸੀਰੀਆ ਦੇ ਲੋਕਾਂ ਨਾਲ ਹਮਦਰਦੀ ਰੱਖਦੀ ਹੈ ਅਤੇ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵੀ ਇਸ ਵਿਚ ਸ਼ਾਮਲ ਹੈ। ਉਨ੍ਹਾਂ ਕਿਹਾ ਕਿ ਸਿੱਖ ਹਮੇਸ਼ਾ ਹੀ ਮਨੁੱਖਤਾ ਦਾ ਭਲਾ ਚਾਹੁੰਦੇ ਹਨ ਅਤੇ ਮੌਜੂਦਾ ਸੰਕਟ ਦੌਰਾਨ ਵੀ ਹਰ ਤਰ੍ਹਾਂ ਦੀਆਂ ਮਾਨਵੀ ਸੇਵਾਵਾਂ ਨਿਭਾਉਣ ਲਈ ਸ਼੍ਰੋਮਣੀ ਕਮੇਟੀ ਤਿਆਰ ਹੈ। ਇਸ ਸਬੰਧ ਵਿਚ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਬੰਧਤਾਂ ਨੂੰ ਪੱਤਰ ਲਿਖੇ ਹਨ ਅਤੇ ਆਸ ਹੈ ਕਿ ਸਰਕਾਰਾਂ ਦੀ ਪ੍ਰਵਾਨਗੀ

ਮਿਲਣ ਮਗਰੋਂ ਸ਼੍ਰੋਮਣੀ ਕਮੇਟੀ ਰਾਹਤ ਕਾਰਜ ਕਰ ਸਕੇਗੀ। ਉਨ੍ਹਾਂ ਕਿਹਾ ਕਿ ਇਹ ਸਮਾਂ ਪੀੜ੍ਹਤ ਲੋਕਾਂ ਨਾਲ ਖੜ੍ਹਨ ਦਾ ਹੈ ਅਤੇ ਜਿਹੜੇ ਵੀ ਮਨੁੱਖਤਾ ਦੇ ਹਮਦਰਦ ਲੋਕ ਅਤੇ ਸੰਸਥਾਵਾਂ ਅਸਾਨੀ ਨਾਲ ਉਥੇ ਜਾ ਸਕਦੀਆਂ ਹਨ, ਉਨ੍ਹਾਂ ਨੂੰ ਜਾਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਦੂਸਰੇ ਦੇਸ਼ ਅੰਦਰ ਜਾ ਕੇ ਰਾਹਤ ਕਾਰਜ ਕਰਨੇ ਸਰਕਾਰਾਂ ਦੀ ਪ੍ਰਵਾਨਗੀ 'ਤੇ ਨਿਰਭਰ ਹੁੰਦੇ ਹਨ ਤੇ ਇਸ ਲਈ ਸਰਕਾਰ ਨੂੰ ਚਾਹੀਦਾ ਹੈ ਕਿ ਉਹ ਮੱਦਦ ਕਰਨ ਵਾਲੀਆਂ ਸੰਸਥਾਵਾਂ ਅਤੇ ਲੋਕਾਂ ਨੂੰ ਭੇਜਣ ਲਈ ਲੋੜੀਂਦੇ ਪ੍ਰਬੰਧ ਕਰਨ।

ਅਰਦਾਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸਰਵਨ ਸਿੰਘ ਕੁਲਾਰ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਅਜ਼ਾਦਦੀਪ ਸਿੰਘ, ਸ. ਸੁਖਬੀਰ ਸਿੰਘ, ਸ. ਮਨਜੀਤ ਸਿੰਘ, ਸ. ਮੁਖਤਾਰ ਸਿੰਘ ਕੁਹਾੜਕਾ, ਸ. ਪ੍ਰਜਿੰਦਰ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਨਿਸ਼ਾਨ ਸਿੰਘ, ਸ. ਜਗਤਾਰ ਸਿੰਘ ਸਮੇਤ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ ਅਤੇ ਸ੍ਰੀ ਦਰਬਾਰ ਸਾਹਿਬ ਦਾ ਸਮੂਹ ਸਟਾਫ਼ ਹਾਜ਼ਰ ਸੀ।

੮ ਫ਼ਰਵਰੀ

# ਸਿੱਖ ਅਰਦਾਸ ਦੌਰਾਨ ਮਰਯਾਦਾ ਦੀ ਉਲੰਘਣਾ ਲਈ ਸ੍ਰੀ ਮਨੋਹਰ ਲਾਲ ਖੱਟਰ ਮੁਆਫ਼ੀ ਮੰਗਣ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਹਰਿਆਣਾ ਦੇ ਮੁੱਖ ਮੰਤਰੀ ਵੱਲੋਂ ਇਕ ਸਮਾਗਮ ਸਮੇਂ ਸਿੱਖ ਅਰਦਾਸ 'ਚ ਨੰਗੇ ਸਿਰ ਖੜ੍ਹਨ 'ਤੇ ਕੀਤਾ ਇਤਰਾਜ਼

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਦੇ ਮੁੱਖ ਮੰਤਰੀ ਸ੍ਰੀ ਮਨੋਹਰ ਲਾਲ ਖੱਟਰ ਵੱਲੋਂ ਸਿੱਖ ਅਰਦਾਸ ਵਿਚ ਨੰਗੇ ਸਿਰ ਖੜ੍ਹ ਕੇ ਸਿੱਖ ਮਰਯਾਦਾ ਦੀ ਕੀਤੀ ਉਲੰਘਣਾ ਦਾ ਸਖ਼ਤ ਨੋਟਿਸ ਲੈਂਦਿਆਂ ਉਨ੍ਹਾਂ ਨੂੰ ਮੁਆਫ਼ੀ ਮੰਗਣ ਲਈ ਆਖਿਆ ਹੈ। ਉਨ੍ਹਾਂ ਕਿਹਾ ਕਿ ਬੀਤੇ ਦਿਨੀਂ ਹਰਿਆਣਾ ਦੇ ਫਰੀਦਾਬਾਦ ਵਿਖੇ ਬਾਬਾ ਬੰਦਾ ਸਿੰਘ ਬਹਾਦਰ ਚੈਰੀਟੇਬਲ ਹਸਪਤਾਲ ਦਾ ਨੀਂਹ ਪੱਥਰ ਰੱਖਣ ਦੇ ਸਮਾਗਮ ਮੌਕੇ ਸ੍ਰੀ ਮਨੋਹਰ ਲਾਲ ਖੱਟਰ ਦੀ ਇਕ ਵੀਡੀਓ ਸਾਹਮਣੇ ਆਈ ਹੈ, ਜਿਸ ਵਿਚ ਉਹ ਸਿੱਖ ਅਰਦਾਸ ਦੌਰਾਨ ਬਿਨਾਂ ਸਿਰ ਢੱਕਣ ਤੋਂ ਸ਼ਾਮਲ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਹਰਿਆਣਾ ਦੇ ਮੁੱਖ ਮੰਤਰੀ ਵੱਲੋਂ ਅਜਿਹਾ ਕਰਕੇ ਸਿੱਖ ਮਰਯਾਦਾ ਦਾ ਉਲੰਘਣ ਕੀਤਾ ਗਿਆ ਹੈ, ਜਿਸ ਨਾਲ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਭਾਰੀ ਠੇਸ ਪੁੱਜੀ ਹੈ। ਉਨ੍ਹਾਂ ਆਖਿਆ ਕਿ ਸਿੱਖ ਅਰਦਾਸ ਦੀ ਇਕ ਮਰਯਾਦਾ ਹੈ, ਜਿਸ ਤਹਿਤ ਅਰਦਾਸ ਵਿਚ ਖੜ੍ਹਨ ਵਾਲਾ ਹਰ ਵਿਅਕਤੀ ਪਰਮਾਤਮਾ ਅਤੇ ਗੁਰੂ ਸਾਹਿਬ ਨੂੰ ਸਮਰਪਿਤ ਹੁੰਦਿਆਂ ਸਿਰ ਢੱਕ ਕੇ ਅਤੇ ਦੋਵੇਂ ਹੱਥ ਜੋੜ ਕੇ ਸਤਿਕਾਰ ਸਹਿਤ ਖੜ੍ਹਦਾ ਹੈ। ਇਸ ਮਰਯਾਦਾ ਵਿਚ ਕਿਸੇ ਨੂੰ ਵੀ ਮਨਮਰਜ਼ੀ ਦੀ ਖੁੱਲ੍ਹ ਨਹੀਂ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ੍ਰੀ ਖੱਟਰ ਪੰਜਾਬੀ ਮੂਲ ਨਾਲ ਸਬੰਧਤ ਹਨ ਅਤੇ ਉਨ੍ਹਾਂ ਨੂੰ ਸਿੱਖ ਮਰਯਾਦਾ ਬਾਰੇ ਚੰਗੀ ਤਰ੍ਹਾਂ ਜਾਣਕਾਰੀ ਹੈ। ਇਸ ਦੇ ਬਾਵਜੂਦ ਵੀ ਉਨ੍ਹਾਂ ਵੱਲੋਂ ਜਾਣਬੁਝ ਕੇ ਸਿੱਖਾਂ ਦੀਆਂ ਭਾਵਨਾਵਾਂ ਦੁਖਾਉਣੀਆਂ ਬੇਹੱਦ ਦੁਖਦਾਈ ਅਤੇ ਮੰਦਭਾਗਾ ਹੈ। ਉਨ੍ਹਾਂ ਕਿਹਾ ਕਿ ਅਫ਼ਸੋਸ ਇਸ ਗੱਲ ਦਾ ਵੀ ਹੈ ਕਿ ਸਮਾਗਮ ਦੌਰਾਨ ਗੈਰ ਸੰਵਿਧਾਨਕ ਤੌਰ 'ਤੇ ਬਣੀ ਹਰਿਆਣਾ ਗੁਰਦੁਆਰਾ ਕਮੇਟੀ ਦੇ ਜਨਰਲ ਸਕੱਤਰ ਸ. ਗੁਰਵਿੰਦਰ ਸਿੰਘ ਧਮੀਜਾ ਵੀ ਮੁੱਖ ਮੰਤਰੀ ਸ੍ਰੀ ਮਨੋਹਰ ਲਾਲ ਖੱਟਰ

ਨਾਲ ਖੜ੍ਹੇ ਨਜ਼ਰ ਆ ਰਹੇ ਹਨ। ਸ. ਗੁਰਵਿੰਦਰ ਸਿੰਘ ਵੱਲੋਂ ਹਰਿਆਣਾ ਦੇ ਮੁੱਖ ਮੰਤਰੀ ਨੂੰ ਸਿੱਖ ਮਰਯਾਦਾ ਦਾ ਉਲੰਘਣ ਕਰਨ ਤੋਂ ਨਾ ਰੋਕਣਾ ਵੱਡੇ ਸਵਾਲ ਪੈਦਾ ਕਰਦਾ ਹੈ। ਇਹ ਵੀ ਸਾਫ਼ ਹੈ ਕਿ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਖੰਡਤ ਕਰਨ ਦੇ ਮੰਤਵ ਨਾਲ ਗੈਰ-ਸੰਵਿਧਾਨਕ ਤੌਰ 'ਤੇ ਸਰਕਾਰੀ ਸ਼ਹਿ 'ਤੇ ਬਣੀ ਹਰਿਆਣਾ ਗੁਰਦੁਆਰਾ ਕਮੇਟੀ ਦੇ ਅਹੁਦੇਦਾਰ ਕੇਵਲ ਸਰਕਾਰ ਦੇ ਚਾਪਲੂਸ ਹੀ ਹਨ। ਇਨ੍ਹਾਂ ਦਾ ਸਿੱਖ ਮਰਯਾਦਾ ਦੀ ਪਹਿਰੇਦਾਰੀ ਨਾਲ ਕੋਈ ਵਾਹ-ਵਾਸਤਾ ਨਹੀਂ ਹੈ, ਜਿਹਾ ਕਿ ਸ੍ਰੀ ਮਨੋਹਰ ਲਾਲ ਖੱਟਰ ਵੱਲੋਂ ਮਰਯਾਦਾ ਦੀ ਕੀਤੀ ਅਵੱਗਿਆ ਦੌਰਾਨ ਸਾਹਮਣੇ ਆਇਆ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਹਰਿਆਣਾ ਦੇ ਮੁੱਖ ਮੰਤਰੀ ਸ੍ਰੀ ਖੱਟਰ ਵੱਲੋਂ ਕੀਤੀ ਗਈ ਸਿੱਖ ਮਰਯਾਦਾ ਦੀ ਉਲੰਘਣਾ ਲਈ ਉਹ ਤੁਰੰਤ ਮੁਆਫ਼ੀ ਮੰਗਣ। ਇਸ ਦੇ ਨਾਲ ਹੀ ਉਥੇ ਮੌਜੂਦ ਹਰਿਆਣਾ ਦੇ ਸਥਾਨਕ ਸਿੱਖ ਆਗੂ ਵੀ ਆਪਣਾ ਪੱਖ ਜ਼ਰੂਰ ਸਪੱਸ਼ਟ ਕਰਨ। ੧੧ ਫ਼ਰਵਰੀ

# ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਤਹਿਤ 18 ਫਰਵਰੀ ਤੋਂ ਹਲਕਾ ਪੱਧਰ 'ਤੇ ਕੀਤੇ ਜਾਣਗੇ ਵਿਸ਼ੇਸ਼ ਸਮਾਗਮ: ਐਡਵੋਕੇਟ ਧਾਮੀ

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਦੀ ਲੁਧਿਆਣਾ ਵਿਖੇ ਹੋਈ ਅਹਿਮ ਇਕੱਤਰਤਾ

## ਬੰਦੀ ਸਿੰਘਾਂ ਦੀ ਰਿਹਾਈ ਲਈ ਹੁਣ ਤੱਕ ਕੀਤੇ ਕਾਰਜਾਂ 'ਤੇ ਪ੍ਰਗਟਾਈ ਗਈ ਤਸੱਲੀ

ਲੁਧਿਆਣਾ- ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ੁਰੂ ਕੀਤੀ ਗਈ ਦਸਤਖ਼ਤੀ ਮੁਹਿੰਮ ਨੂੰ ਪਿੰਡ ਪੱਧਰ ਉੱਤੇ ਹੋਰ ਤੇਜ਼ ਕਰਨ ਲਈ, ਇਸ ਸਬੰਧੀ ਉਲੀਕੇ ਗਏ ਕਾਰਜਾਂ ਦੀ ਸਮੀਖਿਆ ਕਰਨ ਅਤੇ ਅਗਲੀ ਰਣਨੀਤੀ ਉਲੀਕਣ ਲਈ ਅੱਜ ਗੁਰਦੁਆਰਾ ਸ੍ਰੀ ਮੰਜੀ ਸਾਹਿਬ, ਆਲਮਗੀਰ, ਲੁਧਿਆਣਾ ਵਿਖੇ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦੀ ਸਾਂਝੀ ਇਕੱਤਰਤਾ ਹੋਈ। ਇਸ ਇਕੱਤਰਤਾ ਵਿੱਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਸਮੇਤ ਵੱਡੀ ਗਿਣਤੀ ਵਿੱਚ ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ ਅਤੇ ਸੀਨੀਅਰ ਅਕਾਲੀ ਆਗੂਆਂ ਨੇ ਸ਼ਮੂਲੀਅਤ ਕੀਤੀ।

ਇਕੱਤਰਤਾ ਬਾਰੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਹੁਣ ਤੱਕ ੧੬ ਲੱਖ ਤੋਂ ਵੱਧ ਫਾਰਮ ਭਰੇ ਜਾ ਚੁੱਕੇ ਹਨ ਅਤੇ ਇਸ ਲਹਿਰ ਨੂੰ ਹੋਰ ਤੇਜ ਕਰਨ ਲਈ ੧੮ ਫਰਵਰੀ ਤੋਂ ਪਿੰਡ ਪੱਧਰ ਉੱਤੇ ਹਲਕਿਆਂ ਅਨੁਸਾਰ ਸਮਾਗਮ ਕਰਨ ਦੀ ਰਣਨੀਤੀ ਉਲੀਕੀ ਗਈ ਹੈ? ਉਨ੍ਹਾਂ ਕਿਹਾ ਕਿ ਇਸ ਤਹਿਤ ਹਰ ਇੱਕ ਹਲਕੇ ਅੰਦਰ ਘੱਟੋ-ਘੱਟ ਚਾਰ ਥਾਵਾਂ 'ਤੇ ਇਕੱਤਰਤਾਵਾਂ ਕਰਕੇ ਵੱਡੇ ਸਮਾਗਮ ਉਲੀਕੇ ਜਾਣਗੇ ਅਤੇ ਇਸ ਲਈ ਸਮੂਹ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਅਤੇ ਹਲਕਾ ਇੰਚਾਰਜਾਂ ਦੀਆਂ ਡਿਊਟੀਆਂ ਲਗਾਈਆਂ ਗਈਆਂ ਹਨ? ਉਨ੍ਹਾਂ ਕਿਹਾ ਕਿ ਇਕੱਤਰਤਾ ਵਿੱਚ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਹੁਣ ਤੱਕ ਦੇ ਕੀਤੇ ਗਏ ਕਾਰਜਾਂ ਦੀ ਸਮੀਖਿਆ ਕਰਦੇ ਹੋਏ ਤਸੱਲੀ ਪ੍ਰਗਟਾਈ ਗਈ ਹੈ? ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼ੁਰੂ ਕੀਤੀ ਗਈ ਦਸਤਖ਼ਤੀ ਮੁਹਿੰਮ ਨੂੰ ਸੰਗਤ ਵੱਲੋਂ ਭਰਵਾਂ ਹੁੰਗਾਰਾ ਮਿਲ ਰਿਹਾ ਹੈ।

ਇਸ ਮੌਕੇ ਸ਼੍ਰੋਮਣੀ ਅਕਾਲ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਹਾਜਰ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ, ਅਕਾਲੀ ਆਗੂਆਂ, ਇਸਤਰੀ ਅਤੇ ਨੌਜਵਾਨ ਅਕਾਲੀ ਦਲ ਵਰਕਰਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਉਲੀਕੇ ਗਏ ਕਾਰਜਾਂ ਅਤੇ ਦਸਤਖ਼ਤੀ ਮੁਹਿੰਮ ਵਿੱਚ ਪਿੰਡਾਂ ਅੰਦਰ ਲੋਕਾਂ ਦੀ ਵੱਧ ਤੋਂ ਵੱਧ ਸ਼ਮੂਲੀਅਤ ਯਕੀਨੀ ਬਣਾਉਣ ਲਈ ਕਿਹਾ? ਉਨ੍ਹਾਂ ਕਿਹਾ ਕਿ ਦੇਸ਼ ਅੰਦਰ ਘੱਟਗਿਣਤੀਆਂ ਦੇ ਹੱਕਾਂ ਨੂੰ ਢਾਹ ਲਗਾਈ ਜਾ ਰਹੀ ਹੈ ਅਤੇ ਬਹੁਗਿਣਤੀਆਂ ਅਤੇ ਘੱਟਗਿਣਤੀਆਂ ਲਈ ਵੱਖਰੀਆਂ ਨੀਤੀਆਂ ਅਪਨਾਈਆਂ ਜਾ ਰਹੀਆਂ ਹਨ? ਉਨ੍ਹਾਂ ਕੇਂਦਰ ਸਰਕਾਰ ਵੱਲੋਂ ਸਿੱਖ ਫ਼ੌਜੀਆਂ ਨੂੰ ਹੈਲਮਟ ਪਵਾਉਣ ਵਾਲੀ ਨੀਤੀ ਅਤੇ ਘੱਟਗਿਣਤੀਆਂ ਨਾਲ ਸਬੰਧਤ ਫੈਲੋਸ਼ਿਪ ਅਤੇ ਸਕਾਲਰਸ਼ਿਪ ਬੰਦ ਕਰਨ ਦੀ ਵੀ ਅਲੋਚਨਾ ਕੀਤੀ?

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕੈਮਪੁਰੀ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਸ. ਦਲਜੀਤ ਸਿੰਘ ਚੀਮਾ, ਸ. ਮਹੇਸ਼ਇੰਦਰ ਸਿੰਘ ਗਰੇਵਾਲ, ਸ. ਗੁਲਜ਼ਾਰ ਸਿੰਘ ਰਣੀਕੇ, ਸ. ਸੁਰਜੀਤ ਸਿੰਘ ਰੱਖੜਾ, ਸ. ਹੀਰਾ ਸਿੰਘ ਗਾਬੜੀਆ, ਸ਼੍ਰੋਮਣੀ ਕਮੇਟੀ ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਮਨਜੀਤ ਸਿੰਘ ਭੂਰਾਕੋਹਨਾ ਆਦਿ ਹਾਜ਼ਰ ਸਨ? ੧੧ ਫਰਵਰੀ

# ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਐਡਵੋਕੇਟ ਧਾਮੀ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਜਾਰੀ ਕੀਤਾ ਨਾਨਕਸ਼ਾਹੀ ਸੰਮਤ 555 ਦਾ ਕੈਲੰਡਰ

## ਸੰਗਤਾਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜਾਰੀ ਨਾਨਕਸ਼ਾਹੀ ਕੈਲੰਡਰ ਅਨੁਸਾਰ ਮਨਾਉਣ ਇਤਿਹਾਸਕ ਦਿਹਾੜੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅੱਜ ਨਾਨਕਸ਼ਾਹੀ ਸੰਮਤ ੫੫੫ (ਸੰਨ ੨੦੨੩-੨੪) ਦਾ ਕੈਲੰਡਰ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਜਾਰੀ ਕੀਤਾ। ਇਸ ਵਾਰ ਦਾ ਨਾਨਕਸ਼ਾਹੀ ਕੈਲੰਡਰ ਅਕਾਲੀ ਬਾਬਾ ਫੂਲਾ ਸਿੰਘ ਦੇ ੨੦੦ ਸਾਲਾ ਸ਼ਹੀਦੀ ਦਿਹਾੜੇ, ਸਰਦਾਰ ਜੱਸਾ ਸਿੰਘ ਰਾਮਗੜੀਆ ਦੇ ੩੦੦ ਸਾਲਾ ਜਨਮ ਦਿਹਾੜੇ ਅਤੇ ਜੈਤੋ ਦੇ ਮੋਰਚੇ ਦੇ ੧੦੦ ਸਾਲਾ ਨੂੰ ਸਮਰਪਿਤ ਕੀਤਾ ਗਿਆ ਹੈ। ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਕਾਸ਼ਤ ਕੀਤੇ ਗਏ ਇਸ ਕੈਲੰਡਰ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਆ ਰਹੇ ਸ਼ਤਾਬਦੀ ਦਿਹਾੜਿਆਂ ਨਾਲ ਸਬੰਧਤ ਤਸਵੀਰਾਂ ਲਗਾਈਆਂ ਗਈਆਂ ਹਨ।

ਕੈਲੰਡਰ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੀਡੀਆ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਇਸ ਸਾਲ ਅਹਿਮ ਸ਼ਤਾਬਦੀ ਦਿਹਾੜੇ ਆ ਰਹੇ ਹਨ, ਜੋ ਕੌਮੀ ਇਕਜੁਟਤਾ ਨਾਲ ਮਨਾਏ ਜਾਣਗੇ। ਉਨ੍ਹਾਂ ਕਿਹਾ ਕਿ ਇਸ ਵਾਰ ਨਾਨਕਸ਼ਾਹੀ ਸੰਮਤ ੫੫੫ ਦਾ ਕੈਲੰਡਰ ਆਮ ਨਾਲੋਂ ਇਕ ਮਹੀਨਾ ਪਹਿਲਾਂ ਜਾਰੀ ਕੀਤਾ ਗਿਆ ਹੈ। ਇਸ ਦਾ ਮੰਤਵ ਸੰਗਤਾਂ ਨੂੰ ਗੁਰਪੁਰਬਾਂ ਅਤੇ ਇਤਿਹਾਸਕ ਦਿਹਾੜਿਆਂ ਬਾਰੇ ਅਗਾਊਂ ਜਾਣਕਾਰੀ ਦੇਣਾ ਹੈ, ਕਿਉਂਕਿ ਇਸ ਸਬੰਧ ਵਿਚ ਸੰਗਤਾਂ ਅਕਸਰ ਹੀ ਸੁਝਾਅ ਭੇਜਦੀਆਂ ਸਨ। ਉਨ੍ਹਾਂ ਕੌਮ ਨੂੰ ਅਪੀਲ ਕੀਤੀ ਕਿ ਸ੍ਰੀ ਅਕਾਲ ਤਖ਼ਤ ਸਾਹਿਬ

ਤੋਂ ਜਾਰੀ ਹੋਏ ਇਸ ਨਾਨਕਸ਼ਾਹੀ ਕੈਲੰਡਰ ਅਨੁਸਾਰ ਗੁਰਪੁਰਬ ਅਤੇ ਇਤਿਹਾਸਕ ਦਿਹਾੜੇ ਮਨਾਏ ਜਾਣ, ਤਾਂ ਜੋ ਕੌਮ ਵਿਚ ਇਕਸਾਰਤਾ ਅਤੇ ਇਕਜੁਟਤਾ ਕਾਇਮ ਰਹੇ। ਇਸ ਦੌਰਾਨ ਐਡਵੋਕੇਟ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਸਮੁੱਚੀ ਕੌਮ ਨੂੰ ਸਾਂਝੇ ਯਤਨਾਂ ਲਈ ਅਪੀਲ ਵੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਕੌਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਵਧੀਕ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਡਾ. ਰਾਜਵਿੰਦਰ ਸਿੰਘ ਜੋਗਾ, ਸ. ਬਿਕਰਮਜੀਤ ਸਿੰਘ ਝੰਗੀ ਆਦਿ ਹਾਜ਼ਰ ਸਨ।੧੩ ਫ਼ਰਵਰੀ

# ਸ਼੍ਰੋਮਣੀ ਕਮੇਟੀ ਦਾ ਬਜਟ ਤਿਆਰ ਕਰਨ ਲਈ ਸੰਗਤ ਦੇ ਲਏ ਜਾਣਗੇ ਸੁਝਾਅ- ਭਾਈ ਗਰੇਵਾਲ

## ਬਜਟ ਸਬੰਧੀ ਵਿਚਾਰ ਦੇਣ ਲਈ ਸ਼੍ਰੋਮਣੀ ਕਮੇਟੀ ਨੇ ਜਾਰੀ ਕੀਤੀ ਈਮੇਲ

ਅੰਮ੍ਰਿਤਸਰ- ਇਸ ਸਾਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਬਜਟ ਤਿਆਰ ਕਰਨ ਲਈ ਸੰਗਤਾਂ ਦੇ ਸੁਝਾਅ ਵੀ ਅਹਿਮ ਹੋਣਗੇ। ਬਜਟ ਦੇ ਸਬੰਧ ਵਿਚ ਵਿਚਾਰ ਅਤੇ ਸੁਝਾਅ ਭੇਜਣ ਵਾਸਤੇ ਸ਼੍ਰੋਮਣੀ ਕਮੇਟੀ ਵੱਲੋਂ ਪਹਿਲੀ ਵਾਰ ਇਕ ਈਮੇਲ ਜਾਰੀ ਕੀਤੀ ਗਈ ਹੈ। ਬਜਟ ਇਜਲਾਸ ਅਗਲੇ ਮਹੀਨੇ ਮਾਰਚ ਵਿਚ ਸੱਦਿਆ ਜਾਣਾ ਹੈ, ਜਿਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਇਕ ਸਬ-ਕਮੇਟੀ ਗਠਤ ਕੀਤੀ ਗਈ ਹੈ। ਇਸ ਕਮੇਟੀ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਬਖ਼ਸ਼ ਸਿੰਘ ਖਾਲਸਾ, ਸ. ਸਰਵਨ ਸਿੰਘ ਕੁਲਾਰ ਤੇ ਸ. ਕੁਲਵੰਤ ਸਿੰਘ ਮੰਨਣ ਸ਼ਾਮਲ ਹਨ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦੱਸਿਆ ਕਿ ਇਸ ਵਾਰ ਬਜਟ ਤਰਜੀਹਾਂ ਨਿਰਧਾਰਤ ਕਰਨ ਵਾਸਤੇ ਸਬ-ਕਮੇਟੀ ਦੇ ਵਿਚਾਰ ਮਸ਼ਵਰੇ ਤੋਂ ਇਲਾਵਾ ਸੰਗਤਾਂ ਦੇ ਸੁਝਾਅ ਵੀ ਲਏ ਜਾ ਰਹੇ ਹਨ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ sgpcbudgetsuggestions@gmail.com ਈਮੇਲ ਜਾਰੀ ਕੀਤੀ ਗਈ ਹੈ। ਇਸ ਈਮੇਲ ਨੂੰ ਸ਼੍ਰੋਮਣੀ ਕਮੇਟੀ ਦੀ ਵੈੱਬਸਾਈਟ ਅਤੇ ਸੋਸ਼ਲ ਮੀਡੀਆ ਮੰਚਾਂ 'ਤੇ ਵੀ ਉਭਾਰਿਆ ਜਾ ਰਿਹਾ ਹੈ। ਉਨ੍ਹਾਂ ਸੰਗਤਾਂ ਨੂੰ ਅਪੀਲ ਹੈ ਕਿ ਬਜਟ ਨੂੰ ਲੈ ਕੇ ਆਪੋ-ਆਪਣੇ ਕੀਮਤੀ ਸੁਝਾਅ ਭੇਜਣ, ਤਾਂ ਜੋ ਸੰਗਤ ਦੀਆਂ ਭਾਵਨਾਵਾਂ ਅਨੁਸਾਰ ਬਜਟ ਤਿਆਰ ਕੀਤਾ ਜਾ ਸਕੇ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਬਣਾਈ ਗਈ ਬਜਟ ਸਬ-ਕਮੇਟੀ ਦੀਆਂ ਇਕੱਤਰਤਾਵਾਂ ਬੀਤੇ ਇੱਕ ਮਹੀਨੇ ਤੋਂ ਜਾਰੀ ਹਨ, ਜਿਸ ਦੌਰਾਨ ਵੱਖ-ਵੱਖ ਵਿੱਤੀ ਪਹਿਲੂਆਂ ਨੂੰ ਵਿਚਾਰਿਆ ਜਾ ਰਿਹਾ ਹੈ। ਇਸ ਦੇ ਨਾਲ ਹੀ ਹੁਣ ਸੰਗਤਾਂ ਦੇ ਸੁਝਾਅ ਵੀ ਅਤਿ ਅਹਿਮ ਹੋਣਗੇ। ਉਨ੍ਹਾਂ ਕਿਹਾ ਕਿ ਇਹ ਯਤਨ ਪਹਿਲੀ ਵਾਰ ਕੀਤਾ ਜਾ ਰਿਹਾ ਹੈ ਅਤੇ ਆਸ ਹੈ ਕਿ ਇਸ ਦੇ ਚੰਗੇ ਨਤੀਜੇ ਸਾਹਮਣੇ ਆਉਣਗੇ। ਭਾਈ ਗਰੇਵਾਲ ਅਨੁਸਾਰ

ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ, ਵਿਦਿਅਕ ਅਦਾਰਿਆਂ, ਧਰਮ ਪ੍ਰਚਾਰ ਕਮੇਟੀ, ਪ੍ਰੈੱਸਾਂ ਅਤੇ ਪਬਲੀਕੇਸ਼ਨ, ਟਰੱਸਟ ਆਦਿ ਲਈ ਬਜਟ ਤਿਆਰ ਕੀਤਾ ਜਾਵੇਗਾ।੧੪ ਫ਼ਰਵਰੀ

# ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਵਿਦੇਸ਼ੀ ਸੰਗਤਾਂ ਲਈ ਸਹਾਇਤਾ ਕੇਂਦਰ ਸਥਾਪਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਵਿਦੇਸ਼ਾਂ ਤੋਂ ਪੁੱਜਦੀਆਂ ਸੰਗਤਾਂ ਦੀ ਸਹੂਲਤ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਹਾਇਤਾ ਕੇਂਦਰ ਸਥਾਪਤ ਕੀਤਾ ਗਿਆ ਹੈ। ਇਹ ਸਹਾਇਤਾ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਘੰਟਾ ਘਰ ਪ੍ਰਵੇਸ਼ ਦੁਆਰ ਵਾਲੇ ਪਾਸੇ ਬਣਾਇਆ ਗਿਆ ਹੈ। ਇਸ ਦੀ ਸ਼ੁਰੂਆਤ ਅੱਜ ਅਰਦਾਸ ਉਪਰੰਤ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ ਵਿਚ ਕੀਤੀ ਗਈ। ਇਸ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੋਜ਼ਾਨਾ ਵੱਡੀ ਗਿਣਤੀ 'ਚ ਸੰਗਤ ਨਤਮਸਤਕ ਹੁੰਦੀ ਹੈ, ਜਿਸ ਵਿਚ ਵਿਦੇਸ਼ਾਂ ਤੋਂ ਆਉਣ ਵਾਲੀਆਂ ਸੰਗਤਾਂ ਵੀ ਮੌਜੂਦ ਹੁੰਦੀਆਂ ਹਨ। ਉਨ੍ਹਾਂ ਕਿਹਾ ਕਿ ਸੰਗਤਾਂ ਦੀ ਸਹੂਲਤ ਲਈ ਭਾਵੇਂ ਪਹਿਲਾਂ ਹੀ ਸੂਚਨਾ ਕੇਂਦਰ ਸਥਾਪਤ ਹੈ, ਜਿਥੇ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਨੂੰ ਸ੍ਰੀ ਦਰਬਾਰ ਸਾਹਿਬ ਬਾਰੇ ਵੱਡਮੁੱਲੀ ਜਾਣਕਾਰੀ ਮੁਹੱਈਆ ਕਰਵਾਈ ਜਾਂਦੀ ਹੈ। ਪਰ ਹੋਰਨਾਂ ਦੇਸਾਂ ਦੀ ਸੰਗਤ ਨੂੰ ਭਾਸ਼ਾ ਦੀ ਸਮੱਸਿਆ ਬਣੀ ਰਹਿੰਦੀ ਹੈ। ਇਸ ਲਈ ਵਿਦੇਸ਼ਾਂ ਤੋਂ ਆਉਣ ਵਾਲੀ ਸੰਗਤ ਨੂੰ ਜਾਣਕਾਰੀ ਦੇਣ ਲਈ ਵਿਸ਼ੇਸ਼ ਸਹਾਇਤਾ ਕੇਂਦਰ ਖੋਲ੍ਹਿਆ ਗਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਸਹਾਇਤਾ ਕੇਂਦਰ ਵਿਦੇਸ਼ ਤੋਂ ਆਉਣ ਵਾਲੀ ਸੰਗਤ ਲਈ ਕਾਰਜ ਕਰੇਗਾ, ਜਿਸ ਤੋਂ ਵਿਦੇਸ਼ਾਂ ਤੋਂ ਆਉਣ ਵਾਲੀ ਸੰਗਤ ਲਾਹਾ ਪ੍ਰਾਪਤ ਕਰ ਸਕੇਗੀ। ਇਥੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਇਤਿਹਾਸ, ਇਥੇ ਸਥਿਤ ਹੋਰਨਾਂ ਅਸਥਾਨਾਂ, ਲੰਗਰ, ਸਰਾਵਾਂ ਤੇ ਹੋਰ ਲੋੜੀਂਦੀਆਂ ਸੇਵਾਵਾਂ ਬਾਰੇ ਜਾਣਕਾਰੀ ਦਿੱਤੀ ਜਾਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਮੈਂਬਰ ਸ. ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਸਿਮਰਜੀਤ ਸਿੰਘ ਕੰਗ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਸ. ਇਕਬਾਲ ਸਿੰਘ ਮੁਖੀ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਸੂਚਨਾ ਅਧਿਕਾਰੀ ਸ. ਰਣਧੀਰ ਸਿੰਘ, ਸ. ਅੰਮ੍ਰਿਤਪਾਲ ਸਿੰਘ, ਸ. ਸਰਬਜੀਤ ਸਿੰਘ, ਸ. ਜਤਿੰਦਰ ਸਿੰਘ ਆਦਿ ਮੌਜੂਦ ਸਨ।੧੯ ਫ਼ਰਵਰੀ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬੀਬੀ ਭਾਨੀ ਜੀ ਦਾ ਜਨਮ ਦਿਹਾੜਾ ਮਨਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਮਹਿਲ ਬੀਬੀ ਭਾਨੀ ਜੀ ਦਾ ਜਨਮ ਦਿਹਾੜਾ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ

ਪਾਠ ਸਾਹਿਬ ਦੇ ਭੋਗ ਪਾਏ ਗਏ। ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਬਲਵਿੰਦਰ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸੰਗਤ ਨੂੰ ਪਾਵਨ ਹੁਕਮਨਾਮਾ ਸਰਵਣ ਕਰਵਾਇਆ। ਗਿਆਨੀ ਬਲਜੀਤ ਸਿੰਘ ਨੇ ਸੰਗਤ ਨੂੰ ਬੀਬੀ ਭਾਨੀ ਜੀ ਦੇ ਜੀਵਨ ਤੋਂ ਜਾਣੂ ਕਰਵਾਉਂਦਿਆਂ ਉਨ੍ਹਾਂ ਦੇ ਜੀਵਨ ਤੋਂ ਸੇਧ ਲੈਣ ਦੀ ਪ੍ਰੇਰਨਾ ਕੀਤੀ। ਉਨ੍ਹਾਂ ਕਿਹਾ ਕਿ ਬੀਬੀ ਭਾਨੀ ਜੀ ਦਾ ਸਾਰਾ ਜੀਵਨ ਗੁਰੂ ਸਾਹਿਬ ਦੀਆਂ ਸਿੱਖਿਆਵਾਂ ਨੂੰ ਸਮਰਪਿਤ ਸੀ। ਗਿਆਨੀ ਬਲਜੀਤ ਸਿੰਘ ਨੇ ਸਿੱਖ ਬੀਬੀਆਂ ਨੂੰ ਬੀਬੀ ਭਾਨੀ ਜੀ ਦੇ ਜੀਵਨ ਸੇਧਾਂ ਅਨੁਸਾਰ ਆਪਣੇ ਬੱਚਿਆਂ ਨੂੰ ਗੁਰਸਿੱਖੀ ਨਾਲ ਜੋੜਨ ਲਈ ਯਤਨਸ਼ੀਲ ਰਹਿਣ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਇਕਬਾਲ ਸਿੰਘ, ਸ. ਬਲਦੇਵ ਸਿੰਘ ਖੈਰਾਬਾਦ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਮੈਨੇਜਰ ਸ. ਗੁਰਦੀਪ ਸਿੰਘ ਕੰਗ ਸਮੇਤ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ ਅਤੇ ਸ੍ਰੀ ਦਰਬਾਰ ਸਾਹਿਬ ਦਾ ਸਟਾਫ ਹਾਜ਼ਰ ਸੀ।੧੯ ਫ਼ਰਵਰੀ

# ਸ਼੍ਰੋਮਣੀ ਕਮੇਟੀ ਨੇ ਸਿੱਖ ਅਤੇ ਸਿੰਧੀ ਸਮਾਜ ਵਿਚ ਪਾੜਾ ਪਾਉਣ ਵਾਲੀਆਂ ਕਾਰਵਾਈਆਂ ਨੂੰ ਰੋਕਣ ਦੀ ਸਰਕਾਰ ਨੂੰ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੰਧੀ ਸਮਾਜ ਦੇ ਮਾਮਲੇ ਸਬੰਧੀ ਸਥਾਨਕ ਸਿੱਖਾਂ ਅਤੇ ਸਿੰਧੀ ਸਮਾਜ ਦੇ ਆਗੂਆਂ ਨਾਲ ਗੱਲਬਾਤ ਕਰਨ ਲਈ ਇਕ ਉੱਚ ਪੱਧਰੀ ਵਫ਼ਦ ਇੰਦੌਰ ਭੇਜਿਆ ਗਿਆ ਸੀ, ਜਿਸ ਨੇ ਆਪਣੀ ਰਿਪੋਰਟ ਸ਼੍ਰੋਮਣੀ ਕਮੇਟੀ ਨੂੰ ਸੌਂਪ ਦਿੱਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਭੇਜੇ ਗਏ ਇਸ ਵਫਦ ਵਿਚ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਛੱਤੀਸਗੜ੍ਹ ਸਿੱਖ ਮਿਸ਼ਨ ਦੇ ਇੰਚਾਰਜ ਭਾਈ ਗੁਰਮੀਤ ਸਿੰਘ ਅਤੇ ਆਈਟੀ ਵਿਭਾਗ ਦੇ ਨੁਮਾਇੰਦੇ ਸ. ਜਸਕਰਨ ਸਿੰਘ ਸ਼ਾਮਲ ਸਨ। ਵਫਦ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਦੱਸਿਆ ਕਿ ਇੰਦੌਰ ਵਿਖੇ ਸਿੰਧੀ ਸਿੱਖ ਪਰਿਵਾਰਾਂ ਦੇ ਘਰਾਂ ਅਤੇ ਉਨ੍ਹਾਂ ਵੱਲੋਂ ਸਥਾਪਤ ਕੀਤੇ ਅਸਥਾਨਾਂ ਤੋਂ ਕੁਝ ਲੋਕਾਂ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਚੁੱਕਣ ਦਾ ਮਾਮਲਾ ਸਾਹਮਣੇ ਆਇਆ ਸੀ, ਜਿਸ ਦੀ ਗੰਭੀਰਤਾ ਨੂੰ ਵੇਖਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਭੇਜੇ ਵਫਦ ਨੇ ਇੰਦੌਰ ਵਿਖੇ ਜਿਥੇ ਸਿੱਖ ਆਗੂਆਂ ਨਾਲ ਵਿਚਾਰਾਂ ਕਰਕੇ ਘਟਨਾਵਾਂ ਦੀ ਜਾਣਕਾਰੀ ਲਈ, ਉੱਥੇ ਹੀ ਸਿੰਧੀ ਸਮਾਜ ਦੇ ਆਗੂਆਂ ਨਾਲ ਵੀ ਸੁਖਾਂਵੇਂ ਮਾਹੌਲ ਵਿਚ ਗੱਲਬਾਤ ਕੀਤੀ।

ਉਨ੍ਹਾਂ ਦੱਸਿਆ ਕਿ ਵਫਦ ਨੇ ਮਹਿਸੂਸ ਕੀਤਾ ਕਿ ਸਿੰਧੀ ਸਮਾਜ ਸਿੱਖ ਗੁਰੂ ਸਾਹਿਬਾਨ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਬੇਹੱਦ ਸਤਿਕਾਰ ਕਰਦਾ ਹੈ, ਇਸ ਲਈ ਇਨ੍ਹਾਂ ਨੂੰ ਨਾਲ ਜੋੜੀ ਰੱਖਣ ਲਈ ਵਿਸ਼ੇਸ਼ ਯਤਨ ਕਰਨ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਇੰਦੌਰ ਦੌਰੇ ਦੌਰਾਨ ਇਹ ਵੀ ਵੇਖਣ ਨੂੰ ਮਿਲਿਆ ਕਿ ਸਿੰਧੀ ਸਮਾਜ ਵਿੱਚ ਦੋ ਵਿਚਾਰਧਾਰਾ ਵਾਲੇ ਲੋਕ ਹਨ, ਇਕ ਉਹ ਹਨ ਜੋ ਸਨਾਤਨ ਰਸਮਾਂ ਰੀਤਾਂ

ਨੂੰ ਮੰਨਦਿਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਸਤਿਕਾਰ ਕਰਦੇ ਹਨ, ਜਦਕਿ ਦੂਜੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਮੁਕੰਮਲ ਸ਼ਰਧਾ ਰੱਖਦੇ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪ੍ਰਕਾਸ਼ ਕਰਨ ਦੀ ਇਕ ਮਰਯਾਦਾ ਹੈ, ਜਿਸ ਨੂੰ ਲਾਗੂ ਕਰਵਾਉਣ ਦੀ ਸਾਡੀ ਸਾਰਿਆਂ ਦੀ ਜ਼ਿੰਮੇਵਾਰੀ ਹੈ। ਇਸ ਵਾਸਤੇ ਜਿਹੜੇ ਗੁਰੂ ਘਰ ਦੀ ਮਰਯਾਦਾ ਦਾ ਪਾਲਣ ਕਰਨ ਲਈ ਵਚਨਬੱਧ ਹਨ, ਉਨ੍ਹਾਂ ਨੂੰ ਨਾਲ ਜੋੜ ਕੇ ਦੂਸਰਿਆਂ ਨੂੰ ਵੀ ਮਰਯਾਦਾ ਪ੍ਰਤੀ ਜਾਗਰੂਕ ਕੀਤਾ ਜਾਵੇ। ਇਸ ਕਾਰਜ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਚਾਰਕਾਂ ਦੇ ਨਾਲ-ਨਾਲ ਸਿੰਘ ਸਭਾਵਾਂ ਅਤੇ ਸਿੱਖ ਮਰਯਾਦਾ ਨੂੰ ਮੰਨਣ ਵਾਲੇ ਸਿੰਧੀਆਂ ਨੂੰ ਨਾਲ ਲੈ ਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਬਾਰੇ ਪ੍ਰੇਰਿਆ ਜਾਵੇਗਾ। ਉਨ੍ਹਾਂ ਕਿਹਾ ਕਿ ਗੁਰਦੁਆਰਾ ਇਮਲੀ ਸਾਹਿਬ ਵਿਖੇ ਆਏ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪਾਂ ਵਿਚ ਬਹੁਤ ਸਾਰੇ ਸਰੂਪ ਬਿਰਦ ਹਨ, ਜਿਨ੍ਹਾਂ ਨੂੰ ਸ੍ਰੀ ਅੰਮ੍ਰਿਤਸਰ ਲਿਆਉਣ ਦਾ ਪ੍ਰਬੰਧ ਕੀਤਾ ਜਾਵੇਗਾ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਤੇ ਸਤਿਕਾਰ ਨਾਲ ਸੇਵਾ ਕਰਨ ਵਾਲਿਆਂ ਲਈ ਲੋੜ ਅਨੁਸਾਰ ਸਰੂਪ ਪਹੁੰਚਾਉਣ ਦਾ ਵੀ ਪ੍ਰਬੰਧ ਕੀਤਾ ਜਾਵੇਗਾ।

ਭਾਈ ਅਭਿਆਸੀ ਨੇ ਕਿਹਾ ਕਿ ਸਿੰਧੀ ਸਮਾਜ ਦੇ ਆਗੂਆਂ ਨਾਲ ਬੜੇ ਸਦਭਾਵਨਾ ਦੇ ਮਾਹੌਲ ਵਿਚ ਗੱਲਬਾਤ ਹੋਈ ਸੀ। ਇਸ ਮੌਕੇ ਅਖਿਲ ਭਾਰਤੀਯ ਸਿੰਧੂ ਸੰਤ ਸਮਾਜ ਟ੍ਰਸਟ ਦੇ ਮਹਾਮੰਡਲੇਸ਼ਵਰ ਸਵਾਮੀ ਹੰਸ ਰਾਮ ਸਮੇਤ ੨੦ ਦੇ ਕਰੀਬ ਸਿੰਧੀ ਆਗੂ ਸ਼ਾਮਲ ਸਨ। ਇਸ ਵਿਚ ਫੈਸਲਾ ਹੋਇਆ ਸੀ ਕਿ ਭਾਈਚਾਰਿਆਂ ਦੀ ਏਕਤਾ ਲਈ ਦੋਵੇਂ ਸਮਾਜ ਦੇ ਆਗੂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮਾਮਲੇ ਦੇ ਹੱਲ ਲਈ ਵਿਚਾਰ ਨੂੰ ਅੱਗੇ ਵਧਾਉਣਗੇ। ਇਸ ਲਈ ੭ ਫਰਵਰੀ ੨੦੨੩ ਨੂੰ ਉਨ੍ਹਾਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਬੁਲਾਇਆ ਵੀ ਗਿਆ ਸੀ, ਪਰ ਉਨ੍ਹਾਂ ਵੱਲੋਂ ਕੋਈ ਹੁੰਗਾਰਾ ਨਹੀਂ ਦਿੱਤਾ ਗਿਆ। ਬਲਕਿ ੭ ਫਰਵਰੀ ਨੂੰ ਉਨ੍ਹਾਂ ਨੇ ਮੱਧ ਪ੍ਰਦੇਸ਼ ਉਜੈਨ ਵਿਖੇ ਸਨਾਤਨ ਮਤ ਦੇ ਸੰਤਾਂ ਨਾਲ ਮੀਟਿੰਗ ਕਰਕੇ ਇਕ ਵੀਡੀਓ ਰਾਹੀਂ ਸਿੰਧੀ ਸਮਾਜ ਦੇ ਲੋਕਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਗੁਰਦੁਆਰਾ ਸਾਹਿਬਾਨ ਵਿਖੇ ਛੱਡ ਆਉਣ ਲਈ ਆਖਿਆ ਗਿਆ। ਭਾਈ ਅਭਿਆਸੀ ਨੇ ਕਿਹਾ ਕਿ ਇੱਕ ਪਾਸੇ ਇਹ ਸਾਡੇ ਨਾਲ ਰਲ ਕੇ ਮਸਲੇ ਦੇ ਹੱਲ ਲਈ ਯਤਨ ਕਰਨ ਦੀ ਗੱਲ ਕਰਦੇ ਹਨ, ਜਦਕਿ ਦੂਜੇ ਪਾਸੇ ਅਖਿਲ ਭਾਰਤੀਯ ਸਿੰਧੂ ਸੰਤ ਸਮਾਜ ਟ੍ਰਸਟ ਦੇ ਮਹਾਮੰਡਲੇਸ਼ਵਰ ਸਵਾਮੀ ਹੰਸ ਰਾਮ ਆਪਸੀ ਭਾਈਚਾਰੇ ਵਿਚ ਪਾੜਾ ਪਾਉਣ ਲਈ ਲੋਕਾਂ ਨੂੰ ਉਕਸਾ ਰਹੇ ਹਨ। ਉਨ੍ਹਾਂ ਸਰਕਾਰ ਨੂੰ ਅਪੀਲ ਕੀਤੀ ਕਿ ਸਿੱਖ ਅਤੇ ਸਿੰਧੀ ਸਮਾਜ ਵਿਚ ਪਾੜਾ ਪਾਉਣ ਵਾਲੀਆਂ ਅਜਿਹੀਆਂ ਕਾਰਵਾਈਆਂ ਤੇ ਤੁਰੰਤ ਲੋਕ ਲਗਾਈ ਜਾਵੇ।੧੭ ਫਰਵਰੀ

# ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਤਹਿਤ ਹਲਕਾ ਅਟਾਰੀ ਵਿਖੇ ਹੋਇਆ ਪਹਿਲਾ ਸਮਾਗਮ

## ਹਰ ਹਲਕੇ 'ਚ ਮੁਹਿੰਮ ਨੂੰ ਕੀਤਾ ਜਾਵੇਗਾ ਹੋਰ ਤੇਜ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼ੁਰੂ ਕੀਤੀ ਗਈ ਦਸਤਖ਼ਤੀ ਮੁਹਿੰਮ ਨੂੰ ਪਿੰਡ ਪੱਧਰ ਉੱਤੇ ਹੋਰ ਤੇਜ ਕਰਨ ਲਈ ਉਲੀਕੇ ਗਏ ਪ੍ਰੋਗਰਾਮ ਤਹਿਤ ਹਲਕਾ ਪੱਧਰ ਦਾ ਪਹਿਲਾ ਸਮਾਗਮ ਅਟਾਰੀ ਹਲਕੇ ਦੇ ਗੁਰਦੁਆਰਾ ਸ੍ਰੀ ਸੰਨ੍ਹ ਸਾਹਿਬ ਬਾਸਰਕੇ ਗਿੱਲਾ ਵਿਖੇ ਕੀਤਾ ਗਿਆ। ਸਮਾਗਮ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ।

ਇਸ ਮੌਕੇ ਸੰਬੋਧਨ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਬੰਦੀ ਸਿੰਘਾਂ ਦੀ ਰਿਹਾਈ ਲਈ ਲਗਾਤਾਰ ਕਾਰਜਸ਼ੀਲ ਹੈ। ਬੰਦੀ ਸਿੰਘਾਂ ਦੀ ਰਿਹਾਈ ਲਈ ਜਿਥੇ ਕਾਨੂੰਨੀ ਪੱਖ ਤੋਂ ਚਾਰਾਜੋਈ ਕੀਤੀ ਜਾ ਰਹੀ ਹੈ, ਉਥੇ ਸਿੱਖ ਭਾਵਨਾਵਾਂ ਨੂੰ ਸਰਕਾਰਾਂ ਦੇ ਕੰਨਾਂ ਤੱਕ ਪਹੁੰਚਾਉਣ ਲਈ ਦਸਤਖ਼ਤੀ ਮੁਹਿੰਮ ਆਰੰਭੀ ਗਈ ਹੈ। ਉਨ੍ਹਾਂ ਕਿਹਾ ਕਿ ਇਸ ਮੁਹਿੰਮ ਤਹਿਤ ਹੁਣ ਤੱਕ ੧੯ ਲੱਖ ਤੋਂ ਵੱਧ ਫ਼ਾਰਮ ਭਰੇ ਜਾ ਚੁੱਕੇ ਹਨ ਅਤੇ ਹੁਣ ਇਸ ਲਹਿਰ ਨੂੰ ਹੋਰ ਤੇਜ ਕੀਤਾ ਜਾ ਰਿਹਾ ਹੈ। ਸੰਗਤਾਂ ਨੂੰ ਇਸ ਲਹਿਰ ਨਾਲ ਜੋੜਨ ਲਈ ਪੰਜਾਬ ਦੇ ਹਰ ਹਲਕੇ ਵਿਚ ਸਮਾਗਮ ਕੀਤੇ ਜਾਣਗੇ। ਐਡਵੋਕੇਟ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੀ ਦਸਤਖ਼ਤੀ ਮੁਹਿੰਮ ਵਿਚ ਸੰਗਤ ਨੂੰ ਵੱਧ ਤੋਂ ਵੱਧ ਯੋਗਦਾਨ ਪਾਉਣ ਦੀ ਅਪੀਲ ਕੀਤੀ।

ਇਸ ਮੌਕੇ ਸਾਬਕਾ ਕੈਬਨਿਟ ਮੰਤਰੀ ਸ. ਗੁਲਜ਼ਾਰ ਸਿੰਘ ਰਣੀਕੇ ਤੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ ਨੇ ਵੀ ਸੰਬੋਧਨ ਕੀਤਾ। ਉਨ੍ਹਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੂੰ ਇਸ ਮੁਹਿੰਮ ਵਿਚ ਹਰ ਤਰ੍ਹਾਂ ਦੇ ਸਹਿਯੋਗ ਦੇਣ ਦੀ ਵਚਨਬੱਧਤਾ ਪ੍ਰਗਟਾਈ। ਇਸ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਹਾਜ਼ਰੀ ਵਿਚ ਵੱਡੀ ਗਿਣਤੀ ਸੰਗਤ ਨੇ ਪ੍ਰੋਫਾਰਮੇ ਵੀ ਭਰੇ। ਇਸ ਤੋਂ ਪਹਿਲਾਂ ਸਮਾਗਮ ਦੌਰਾਨ ਜਿਥੇ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ, ਉਥੇ ਹੀ ਢਾਡੀ, ਕਵੀਸ਼ਰ ਤੇ ਪ੍ਰਚਾਰਕ ਜਥਿਆਂ ਨੇ ਸੰਗਤ ਨੂੰ ਗੁਰ-ਇਤਿਹਾਸ ਨਾਲ ਜੋੜਿਆ।

ਸਮਾਗਮ 'ਚ ਸਾਬਕਾ ਕੈਬਨਿਟ ਮੰਤਰੀ ਸ. ਗੁਲਜ਼ਾਰ ਸਿੰਘ ਰਣੀਕੇ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਿੰਦਰਪਾਲ ਸਿੰਘ ਲਾਲੀ ਰਣੀਕੇ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸਾਬਕਾ ਮੈਂਬਰ ਸ. ਹਰਦਲਬੀਰ ਸਿੰਘ ਸ਼ਾਹ, ਬੀਬੀ ਕੰਵਲਜੀਤ ਕੌਰ ਰਣੀਕੇ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਅਮਰੀਕ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸੁਪਰਡੈਂਟ ਸ. ਰਾਜਿੰਦਰ ਸਿੰਘ ਰੂਬੀ, ਪ੍ਰਿੰਸੀਪਲ ਮਨਜੀਤ ਕੌਰ, ਮੈਨੇਜਰ ਸ. ਗੁਰਬਖ਼ਸ਼ ਸਿੰਘ ਬੱਚੀਵਿੰਡ, ਸ. ਗੁਰਪ੍ਰੀਤ ਸਿੰਘ ਖੈਰਾਬਾਦ, ਸ. ਹਰਜੀਤ ਸਿੰਘ, ਸ. ਪ੍ਰੇਮ ਸਿੰਘ ਸ਼ਾਹ, ਸ. ਅਮਨਪ੍ਰੀਤ ਸਿੰਘ ਕੋਟਲੀ ਸਾਬਕਾ ਸਰਪੰਚ, ਪ੍ਰਧਾਨ ਸ. ਗੁਰਦਿਆਲ ਸਿੰਘ ਬਾਸਰਕੇ, ਸ. ਗੁਲਜ਼ਾਰ ਸਿੰਘ ਆੜਤੀ, ਸ. ਬਸੰਤ ਸਿੰਘ ਖਾਲਸਾ, ਸ. ਦਿਲਰਾਜ ਸਿੰਘ ਗਿੱਲ, ਪ੍ਰਚਾਰਕ ਭਾਈ ਅਮਰ ਸਿੰਘ ਲੋਪੋਕੇ, ਭਾਈ ਮਲਕੀਤ ਸਿੰਘ ਸਖੀਰਾ, ਭਾਈ ਖਜ਼ਾਨ ਸਿੰਘ, ਢਾਡੀ ਜਥਾ ਭਾਈ ਗੁਰਪ੍ਰੀਤ ਸਿੰਘ ਭੰਗੂ, ਭਾਈ ਗੁਰਭੇਜ ਸਿੰਘ ਚਵਿੰਡਾ, ਬੀਬੀ ਰੁਪਿੰਦਰ ਕੌਰ, ਕਵੀਸ਼ਰ ਭਾਈ ਸਤਨਾਮ ਸਿੰਘ ਮੱਲੋਵਾਲੀ, ਬੀਬੀ ਪ੍ਰਮਿੰਦਰ ਕੌਰ ਸਮੇਤ ਵੱਡੀ ਗਿਣਤੀ ਸੰਗਤਾਂ ਮੌਜੂਦ ਸਨ।੧੯ ਫਰਵਰੀ

# ਹਰਿਆਣਾ ਸਰਕਾਰ ਅਤੇ ਪੁਲਿਸ ਪ੍ਰਸ਼ਾਸਨ ਦੀ ਸ਼ਹਿ 'ਤੇ ਗੁਰਦੁਆਰੇ ਦੀ ਗੋਲਕ ਨੂੰ ਜਿੰਦਰੇ ਲਗਾਉਣ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

## ਗੁਰਦੁਆਰਿਆਂ ਦੇ ਪ੍ਰਬੰਧ ਵਿਚ ਸਰਕਾਰੀ ਦਖ਼ਲ ਬਰਦਾਸ਼ਤ ਨਹੀਂ ਕਰੇਗੀ ਸਿੱਖ ਕੌਮ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਕਮੇਟੀ ਦੇ ਆਗੂਆਂ ਵੱਲੋ ਸਰਕਾਰ ਅਤੇ ਪੁਲਿਸ ਪ੍ਰਸ਼ਾਸਨ ਦੀ ਸ਼ਹਿ 'ਤੇ ਗੁਰਦੁਆਰਾ ਪਾਤਸ਼ਾਹੀ ਛੇਵੀਂ ਕੁਰੂਕਸ਼ੇਤਰ ਦੀ ਗੋਲਕ ਨੂੰ ਜਬਰੀ ਜਿੰਦਰੇ ਲਗਾਉਣ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖ ਗੁਰਦੁਆਰਾ ਐਕਟ ੧੯੨੫ ਤਹਿਤ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਕਰ ਰਹੀ ਹੈ, ਜਦਕਿ ਹਰਿਆਣਾ ਸਰਕਾਰ ਧੱਕੇ ਨਾਲ ਗੁਰਦੁਆਰਾ ਪ੍ਰਬੰਧਾਂ ਨੂੰ ਆਪਣੇ ਹੱਥਾਂ ਵਿਚ ਲੈਣਾ ਚਾਹੁੰਦੀ ਹੈ। ਉਨ੍ਹਾਂ ਕਿਹਾ ਕਿ ਸਰਕਾਰ ਵੱਲੋਂ ਸਿੱਖ ਕੌਮ ਦੀ ਸਿਰਮੌਰ ਧਾਰਮਿਕ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੇ ਮੰਤਵ ਨਾਲ ਹਰਿਆਣਾ ਕਮੇਟੀ ਬਣਾਉਣ ਦਾ ਮਤਲਬ ਇਹ ਨਹੀਂ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਦੀ ਉਲੰਘਣਾ ਕਰਕੇ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਹਥਿਆਇਆ ਜਾਵੇ।

ਉਨ੍ਹਾਂ ਕਿਹਾ ਕਿ ਹਰਿਆਣਾ ਸਰਕਾਰ ਵੱਲੋ ਪੁਲਿਸ ਪ੍ਰਸ਼ਾਸਨ ਜਰੀਏ ਧੱਕੇ ਨਾਲ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਨੂੰ ਹਥਿਆਉਣ ਦਾ ਯਤਨ ਕੀਤਾ ਜਾ ਰਿਹਾ ਹੈ। ਇਸੇ ਮਨਸ਼ਾ ਨਾਲ ਹੀ ਅੱਜ ਪੁਲਿਸ ਦੇ ਮੁਲਾਜ਼ਮ ਅਤੇ ਹਰਿਆਣਾ ਕਮੇਟੀ ਦੇ ਆਗੂ ਗੁਰਦੁਆਰਾ ਸਾਹਿਬ ਗਏ ਅਤੇ ਗੋਲਕ ਨੂੰ ਤਾਲਾ ਲਗਾਇਆ ਗਿਆ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰ ਦੀ ਇਹ ਧੱਕੇਸ਼ਾਹੀ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰੇਗੀ। ਉਨ੍ਹਾਂ ਕਿਹਾ ਕਿ ਪਹਿਲਾਂ ਕਾਂਗਰਸ ਪਾਰਟੀ ਸਿੱਖਾਂ ਦੇ ਮਾਮਲਿਆਂ ਵਿੱਚ ਦਖਲ ਦੇ ਕੇ ਸਿੱਖਾਂ ਨੂੰ ਪਾੜਨ ਦਾ ਜਤਨ ਕਰਦੀ ਸੀ ਅਤੇ ਹੁਣ ਉਸੇ ਰਾਹ 'ਤੇ ਭਾਜਪਾ ਵੀ ਤੁਰੀ ਹੋਈ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਪੰਥਕ ਮਾਮਲਿਆਂ ਵਿਚ ਸਰਕਾਰੀ ਦਖਲ ਨੂੰ ਕਦੇ ਵੀ ਬਰਦਾਸ਼ਤ ਨਹੀਂ ਕਰੇਗੀ ਅਤੇ ਇਸ ਦਾ ਜ਼ੋਰਦਾਰ ਤਰੀਕੇ ਨਾਲ ਜਵਾਬ ਦਿੱਤਾ ਜਾਵੇਗਾ। ਉਨ੍ਹਾਂ ਸਰਕਾਰ ਨੂੰ ਚਿਤਾਵਨੀ ਦਿੱਤੀ ਕਿ ਸੰਗਤ ਦੀਆਂ ਭਾਵਨਾਵਾਂ ਦੇ ਵਿਰੁੱਧ ਕਾਰਵਾਈਆਂ ਕਰਨ ਤੋਂ ਬਾਜ ਆਵੇ ਅਤੇ ਸਿੱਖਾਂ ਵਿਚ ਪਾੜ ਪਾ ਕੇ ਲੜਾਉਣ ਦਾ ਯਤਨ ਨਾ ਕਰੇ।੧੯ ਫ਼ਰਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਹਰਿਆਣਾ ਸਰਕਾਰ ਨੂੰ ਗੁਰਦੁਆਰਾ ਪ੍ਰਬੰਧਾਂ 'ਚ ਦਖ਼ਲਅੰਦਾਜ਼ੀ ਬੰਦ ਕਰਨ ਦੀ ਤਾੜਨਾ

## ਗੁਰਦੁਆਰਾ ਸਾਹਿਬ ਦੀ ਗੋਲਕ ਦੇ ਤਾਲੇ ਤੋੜਨ ਅਤੇ ਮਰਯਾਦਾ ਦੇ ਉਲੰਘਣ ਦਾ ਲਿਆ ਸਖ਼ਤ ਨੋਟਿਸ

## ਸਰਕਾਰ ਵੱਲੋਂ ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਦੀ ਨਾਮਜ਼ਦਗੀ ਸੁਪਰੀਮ ਕੋਰਟ ਦੇ ਫੈਸਲੇ ਦੇ ਵਿਰੁੱਧ-ਐਡਵੋਕੇਟ ਧਾਮੀ

## ਅੰਤ੍ਰਿੰਗ ਕਮੇਟੀ ਦੀ ਹੰਗਾਮੀ ਇਕੱਤਰਤਾ 'ਚ ਪੰਜ ਮੈਂਬਰੀ ਕਮੇਟੀ ਗਠਤ, ਐਡਹਾਕ ਕਮੇਟੀ ਵਿਰੁੱਧ ਕਾਨੂੰਨੀ ਰਾਇ ਲੈਣ ਦਾ ਵੀ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਹਰਿਆਣਾ ਕਮੇਟੀ ਵੱਲੋਂ ਪੁਲਿਸ ਦੀ ਮੱਦਦ ਨਾਲ ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਵੀਂ ਕੁਰੂਕਸ਼ੇਤਰ ਵਿਚ ਕਬਜ਼ੇ ਲਈ ਕੀਤੀ ਗਈ ਧੱਕੇਸ਼ਾਹੀ ਅਤੇ ਸਿੱਖ ਮਰਯਾਦਾ ਦੀ ਉਲੰਘਣਾ ਦਾ ਸਖ਼ਤ ਨੋਟਿਸ ਲੈਂਦਿਆਂ ਹਰਿਆਣਾ ਸਰਕਾਰ ਨੂੰ ਗੁਰਦੁਆਰਾ ਪ੍ਰਬੰਧਾਂ ਵਿਚ ਦਖ਼ਲ ਬੰਦ ਕਰਨ ਦੀ ਤਾੜਨਾ ਕੀਤੀ। ਬੀਤੇ ਕੱਲ੍ਹ ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਵੱਲੋਂ ਗੁਰਦੁਆਰਾ ਸਾਹਿਬ ਦੀ ਗੋਲਕ ਅਤੇ ਸ਼੍ਰੋਮਣੀ ਕਮੇਟੀ ਦੇ ਸਿੱਖ ਮਿਸ਼ਨ ਦਫ਼ਤਰ ਦੇ ਤਾਲੇ ਵੱਢ ਕੇ ਆਪਣੇ ਲਗਾਉਣ ਮਗਰੋਂ ਸ਼੍ਰੋਮਣੀ ਕਮੇਟੀ ਵੱਲੋਂ ਅੰਤ੍ਰਿੰਗ ਕਮੇਟੀ ਦੀ ਉਚੇਚੀ ਇਕੱਤਰਤਾ ਸੱਦੀ ਗਈ ਸੀ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ ਇਸ

ਇਕੱਤਰਤਾ ਦੌਰਾਨ ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਦੀ ਜੋਰ ਜਬਰੀ ਕਾਰਵਾਈ ਦੀ ਕਰੜੀ ਨਿੰਦਾ ਕੀਤੀ ਗਈ।

ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਹਰਿਆਣਾ ਸਰਕਾਰ ਸੋਚੀ ਸਮਝੀ ਸਾਜ਼ਿਸ਼ ਤਹਿਤ ਹਰਿਆਣਾ ਦੇ ਗੁਰਦੁਆਰਿਆਂ ਨੂੰ ਆਪਣੇ ਕਬਜ਼ੇ ਵਿਚ ਲੈਣਾ ਚਾਹੁੰਦੀ ਹੈ। ਇਸੇ ਮਨਸ਼ਾ ਤਹਿਤ ਹੀ ਬੀਤੇ ਕੱਲ੍ਹ ਕੁਰੂਕਸ਼ੇਤਰ ਦੇ ਇਤਿਹਾਸਕ ਗੁਰਦੁਆਰਾ ਸਾਹਿਬ ਅੰਦਰ ਹਰਿਆਣਾ ਕਮੇਟੀ ਦੇ ਅਹੁਦੇਦਾਰ ਹਰਿਆਣਾ ਪੁਲਿਸ ਨੂੰ ਨਾਲ ਲੈ ਕੇ ਦਾਖ਼ਲ ਹੋਏ ਅਤੇ ਆਪਹੁਦਰੀ ਕਾਰਵਾਈ ਕਰਦਿਆਂ ਗੋਲਕ ਦੇ ਤਾਲੇ ਵੱਢ ਦਿੱਤੇ ਗਏ। ਇਸ ਮਗਰੋਂ ਧਰਮ ਪ੍ਰਚਾਰ ਕਮੇਟੀ ਦੇ ਕੁਰੂਕਸ਼ੇਤਰ ਸਥਿਤ ਸਿੱਖ ਮਿਸ਼ਨ ਦੇ ਦਫ਼ਤਰ ਦੇ ਵੀ ਤਾਲੇ ਤੋੜ ਕੇ ਕਬਜ਼ਾ ਕੀਤਾ ਗਿਆ। ਇਸ ਪ੍ਰਤੀ ਰੋਸ ਪ੍ਰਗਟਾਉਣ ਲਈ ਹਰਿਆਣਾ ਦੀਆਂ ਸੰਗਤਾਂ ਜਦੋਂ ਅੱਜ ਗੁਰਦੁਆਰਾ ਸਾਹਿਬ ਪੁੱਜੀਆਂ ਤਾਂ ਉਨ੍ਹਾਂ 'ਤੇ ਵੀ ਲਾਠੀਚਾਰਜ ਕਰਕੇ ਗ੍ਰਿਫ਼ਤਾਰ ਕਰ ਲਿਆ ਗਿਆ। ਇਸ ਕਾਰਵਾਈ 'ਚ ਪੁਲਿਸ ਕਰਮੀਆਂ ਨੇ ਜੁੱਤੀਆਂ ਸਮੇਤ ਗੁਰਦੁਆਰਾ ਸਾਹਿਬ ਦੀ ਪਰਕਰਮਾਂ ਵਿਚ ਦਾਖਲ ਹੋ ਕੇ ਸਿੱਖ ਮਰਯਾਦਾ ਦਾ ਘੋਰ ਉਲੰਘਣ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਕਾਰਵਾਈ ਬੇਹੱਦ ਨਿੰਦਣਯੋਗ ਹੈ, ਜਿਸ ਲਈ ਸਿੱਧੇ ਤੌਰ 'ਤੇ ਹਰਿਆਣਾ ਦੀ ਸਰਕਾਰ ਜ਼ੁੰਮੇਵਾਰ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹਰਿਆਣਾ ਦੀ ਸਰਕਾਰ ਸੁਪਰੀਮ ਕੋਰਟ ਦੇ ਫੈਸਲੇ ਦੀ ਉਲੰਘਣਾ ਕਰਕੇ ਗੁਰਦੁਆਰਿਆਂ 'ਤੇ ਕਾਬਜ਼ ਹੋਣਾ ਚਾਹੁੰਦੀ ਹੈ। ਉਨ੍ਹਾਂ ਕਿਹਾ ਕਿ ਸੁਪਰੀਮ ਕੋਰਟ ਦੇ ਫੈਸਲੇ ਵਿਚ ਸਾਫ਼ ਲਿਖਿਆ ਹੈ ਕਿ ਚੋਣ ਮਗਰੋਂ ਹੀ ਹਰਿਆਣਾ ਕਮੇਟੀ ਕਾਰਜਸ਼ੀਲ ਹੋ ਸਕਦੀ ਹੈ, ਪਰੰਤੂ ਹਰਿਆਣਾ ਸਰਕਾਰ ਨੇ ਨੋਟੀਫਿਕੇਸ਼ਨ ਰਾਹੀਂ ਐਡਹਾਕ ਕਮੇਟੀ ਬਣਾ ਕੇ ਗੁਰਦੁਆਰਾ ਪ੍ਰਬੰਧ ਆਪਣੇ ਹੱਥ ਵਿਚ ਲੈਣ ਦੀ ਨੀਤੀ ਤਿਆਰ ਕੀਤੀ। ਉਨ੍ਹਾਂ ਕਿਹਾ ਕਿ ਸਰਕਾਰ ਵੱਲੋਂ ਕੀਤੀ ਜਾ ਰਹੀ ਕਾਰਵਾਈ ਨੇ ਸਾਫ਼ ਕਰ ਦਿੱਤਾ ਹੈ ਕਿ ਉਹ ਹਰਿਆਣਾ ਦੇ ਗੁਰਦੁਆਰਿਆਂ ਨੂੰ ਆਪਣੇ ਮਰਜ਼ੀ ਨਾਲ ਚਲਾਉਣਾ ਚਾਹੁੰਦੀ ਹੈ। ਕਿਉਂਕਿ ਸਰਕਾਰ ਵੱਲੋਂ ਕੀਤੇ ਨੋਟੀਫਿਕੇਸ਼ਨ ਵਿਚ ਸਾਫ਼ ਲਿਖਿਆ ਹੈ ਕਿ ਜੇਕਰ ਚੋਣ ਨਾ ਹੋਈ ਤਾਂ ਮੁੜ ਕਮੇਟੀ ਨਾਮਜ਼ਦ ਕੀਤੀ ਜਾਵੇਗੀ। ਇਹ ਗੈਰ ਕਾਨੂੰਨੀ ਪ੍ਰਕਿਰਿਆ ਹੈ, ਜਿਸ ਨੂੰ ਪ੍ਰਵਾਨ ਨਹੀਂ ਕੀਤਾ ਜਾ ਸਕਦਾ।

ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰੂ ਘਰਾਂ ਦਾ ਧੱਕੇ ਨਾਲ ਪ੍ਰਬੰਧ ਲੈਣਾ ਬਿਲਕੁਲ ਗੈਰ ਕਾਨੂੰਨੀ ਹੈ। ਇਸ ਸਬੰਧ ਵਿਚ ਹਰਿਆਣਾ ਸਰਕਾਰ ਅਤੇ ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਨੇ ਸ਼੍ਰੋਮਣੀ ਕਮੇਟੀ ਨਾਲ ਕਿਸੇ ਕਿਸਮ ਦਾ ਰਾਬਤਾ ਨਹੀਂ ਕੀਤਾ, ਸਗੋਂ ਜਬਰਨ ਪ੍ਰਬੰਧ ਹਥਿਆਉਣ ਦੀ ਸਾਜ਼ਿਸ਼ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਮਾਮਲਾ ਬੇਹੱਦ ਨਾਜ਼ੁਕ ਅਤੇ ਗੁਰੂ ਘਰ ਦੇ ਅਦਬ ਸਤਿਕਾਰ ਅਤੇ ਮਰਯਾਦਾ ਨਾਲ ਜੁੜਿਆ ਹੋਇਆ ਹੈ। ਇਸ ਲਈ ਹਰਿਆਣਾ ਦੇ ਸਿੱਖਾਂ ਅਤੇ ਗੁਰਦੁਆਰਾ ਸਾਹਿਬ ਵਿਚ ਵਾਪਰੀ ਘਟਨਾ ਦੇ ਜਾਇਜੇ ਲਈ ਪੰਜ ਮੈਂਬਰੀ ਕਮੇਟੀ ਬਣਾਈ ਗਈ ਹੈ, ਜਿਸ ਦੀ ਰਿਪੋਰਟ ਮਗਰੋਂ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਅਪੀਲ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਇਸ ਕਮੇਟੀ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰਾ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ ਤੇ ਸ. ਬਾਵ ਸਿੰਘ ਗੁਮਾਨਪੁਰਾ ਸ਼ਾਮਲ ਕੀਤੇ ਗਏ ਹਨ। ਉਨ੍ਹਾਂ ਇਹ ਵੀ ਕਿਹਾ ਕਿ ਹਰਿਆਣਾ ਸਰਕਾਰ ਵੱਲੋਂ ਕੇਵਲ ਇਕ ਨੋਟੀਫਿਕੇਸ਼ਨ ਰਾਹੀਂ ਕੀਤੀ ਗਈ ਐਡਹਾਕ ਕਮੇਟੀ ਦੀ ਗੈਰ ਕਾਨੂੰਨੀ ਨਾਮਜ਼ਦਗੀ ਵਿਰੁੱਧ ਕਾਨੂੰਨੀ ਮਾਹਿਰਾਂ ਦੀ ਰਾਇ ਲਈ ਜਾਵੇਗੀ ਅਤੇ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਹੋਈ ਸਿੱਧੀ ਦਖ਼ਲਅੰਦਾਜ਼ੀ ਬਾਰੇ ਭਾਰਤ ਸਰਕਾਰ ਦੇ ਗ੍ਰਹਿ ਵਿਭਾਗ ਪਾਸੋਂ ਵੀ ਦਖ਼ਲ ਮੰਗਿਆ ਜਾਵੇਗਾ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਪਰਮਜੀਤ ਸਿੰਘ ਖਾਲਸਾ, ਸ. ਗੁਰਨਾਮ ਸਿੰਘ ਜੱਸਲ, ਬੀਬੀ ਗੁਰਿੰਦਰ ਕੌਰ ਭੋਲੂਵਾਲਾ ਸ਼ਾਮਲ ਸਨ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਵੀ ਇਸ ਮੌਕੇ ਮੌਜੂਦ ਰਹੇ।੨੦ ਫਰਵਰੀ

# ਕੈਨੇਡਾ ਦੇ ਮੈਂਬਰ ਪਾਰਲੀਮੈਂਟ ਕੈਵਿਨ ਲੈਮਰੂਕਸ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਕੈਨੇਡਾ ਦੇ ਮੈਂਬਰ ਪਾਰਲੀਮੈਂਟ ਕੈਵਿਨ ਲੈਮਰੂਕਸ ਅਤੇ ਉਨ੍ਹਾਂ ਦੀ ਸਪੁੱਤਰੀ ਵਿਧਾਇਕਾ ਸਿੰਧੀ ਲੈਮਰੂਕਸ ਬੀਤੇ ਕੱਲ੍ਹ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਏ। ਇਸ ਮੌਕੇ ਉਨ੍ਹਾਂ ਨਾਲ ਸ਼੍ਰੋਮਣੀ ਅਕਾਲੀ ਦਲ ਅਮਰੀਕਾ ਇਕਾਈ ਦੇ ਪ੍ਰਧਾਨ ਸ. ਸਤਪਾਲ ਸਿੰਘ ਬਰਾੜ ਵੀ ਮੌਜੂਦ ਸਨ। ਉਨ੍ਹਾਂ ਨੇ ਇਸ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਕੇ ਸਿੱਖਾਂ ਦੇ ਵਿਸ਼ਵੀ ਸਰੋਕਾਰਾਂ ਬਾਰੇ ਵਿਚਾਰ-ਚਰਚਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੈਵਿਨ ਲੈਮਰੂਕਸ ਅਤੇ ਸ. ਸਤਪਾਲ ਸਿੰਘ ਬਰਾੜ ਦਾ ਸਨਮਾਨ ਕੀਤਾ। ਇਸ ਮੌਕੇ ਕੈਵਿਨ ਲੈਮਰੂਕਸ ਨੇ ਕਿਹਾ ਕਿ ਸਿੱਖਾਂ ਦੇ ਧਾਰਮਿਕ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਉਨ੍ਹਾਂ ਨੂੰ ਬੇਹੱਦ ਖੁਸ਼ੀ ਪ੍ਰਾਪਤ ਹੋਈ ਹੈ। ਇਥੇ ਦਾ ਵਾਤਾਵਰਣ ਬੇਹੱਦ ਸ਼ਾਂਤੀ ਵਾਲਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਮੈਂਬਰ ਭਾਈ ਰਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਫੈਡਰੇਸ਼ਨ ਆਗੂ ਸ. ਦਿਲਬਾਗ ਸਿੰਘ ਵਿਰਕ, ਸ. ਗੁਰਤੇਜ ਸਿੰਘ ਮੱਲੀ ਵਿਨੀਪੈਗ ਕੈਨੇਡਾ, ਸ. ਸਰਬਜੀਤ ਸਿੰਘ ਗਿੱਲ, ਸ. ਗੁਰਮੀਤ ਸਿੰਘ ਢਿੱਲੋਂ ਆਦਿ ਮੌਜੂਦ ਸਨ।੨੧ ਫਰਵਰੀ

# ਸ਼੍ਰੋਮਣੀ ਕਮੇਟੀ ਗੋਲਕ ਦੀ ਲੜਾਈ ਨਹੀਂ ਲੜਦੀ, ਸਗੋਂ ਸਿੱਖ ਸਿਧਾਂਤਾਂ ਤੇ ਪ੍ਰੰਪਰਾਵਾਂ ਦੀ ਰਖਵਾਲੀ ਲਈ ਵਚਨਬੱਧ- ਐਡਵੋਕੇਟ ਧਾਮੀ

## ਸ਼ਹੀਦ ਭਾਈ ਲਛਮਣ ਸਿੰਘ ਨਾਲ ਸਬੰਧਤ ਪਿੰਡ ਗੋਧਰਪੁਰ ਵਿਖੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਯਾਦ 'ਚ ਸਮਾਗਮ

## ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਦਿੱਤੇ 1 ਕਰੋੜ 13 ਲੱਖ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਗੋਲਕਾਂ ਲਈ ਲੜਾਈ ਨਹੀਂ ਲੜਦੀ, ਸਗੋਂ

ਸਿੱਖ ਸਿਧਾਂਤਾਂ ਅਤੇ ਪ੍ਰੰਪਰਾਵਾਂ ਦੀ ਰਖਵਾਲੀ ਲਈ ਵਚਨਬੱਧ ਹੈ। ਦੂਸਰੇ ਪਾਸੇ ਹਰਿਆਣਾ ਸਰਕਾਰ ਵੱਲੋਂ ਬਣਾਈ ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਗੈਰ-ਕਾਨੂੰਨੀ ਤਰੀਕੇ ਨਾਲ ਅਤੇ ਸਿੱਖ ਰਵਾਇਤਾਂ ਦੇ ਵਿਰੁੱਧ ਹਰਿਆਣਾ ਦੇ ਇਤਿਹਾਸਕ ਗੁਰਦੁਆਰਿਆਂ ਦੀਆਂ ਗੋਲਕਾਂ ਦੇ ਤਾਲੇ ਤੋੜ ਕੇ ਕਬਜ਼ੇ ਦੀ ਨੀਅਤ ਨਾਲ ਸਿੱਖ ਮਰਯਾਦਾ ਦਾ ਉਲੰਘਣ ਕਰ ਰਹੀ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੀ ਸਾਲਾਨਾ ਯਾਦ ਵਿਚ ਸ਼ਹੀਦ ਭਾਈ ਲਛਮਣ ਸਿੰਘ ਧਾਰੋਵਾਲੀ ਨਾਲ ਸਬੰਧਤ ਗੁਰਦਾਸਪੁਰ ਜ਼ਿਲ੍ਹੇ ਦੇ ਨਗਰ ਗੋਧਰਪੁਰ ਵਿਖੇ ਕਰਵਾਏ ਗਏ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਕੀਤਾ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਗੁਰਧਾਮਾਂ ਦੀ ਰਖਵਾਲੀ ਅਤੇ ਸਿੱਖ ਪ੍ਰੰਪਰਾਵਾਂ ਦੀ ਪਹਿਰੇਦਾਰੀ ਵਾਸਤੇ ਦਿੱਤੀਆਂ ਕੁਰਬਾਨੀਆਂ ਨਾਲ ਭਰਿਆ ਹੋਇਆ ਹੈ। ਸਦੀ ਪਹਿਲਾਂ ਅੰਗਰੇਜ਼ ਸਰਕਾਰ ਦੇ ਪਿੱਠੂ ਮਹੰਤਾਂ ਤੋਂ ਗੁਰੂ ਘਰ ਅਜ਼ਾਦ ਕਰਵਾਉਣ ਲਈ ਸਿੱਖਾਂ ਨੇ ਆਪਣੀਆਂ ਸ਼ਹਾਦਤਾਂ ਦਿੱਤੀਆਂ, ਪਰੰਤੂ ਦੁੱਖ ਦੀ ਗੱਲ ਹੈ ਕਿ ਅੱਜ ਸਰਕਾਰਾਂ ਦੀ ਸ਼ਹਿ 'ਤੇ ਗੁਰੂ ਘਰਾਂ ਦੇ ਪੰਥਕ ਪ੍ਰਬੰਧਾਂ ਦੀ ਥਾਂ 'ਤੇ ਸਰਕਾਰੀ ਅਧੀਨਗੀ ਵਾਲੇ ਪ੍ਰਬੰਧਾਂ ਨੂੰ ਪ੍ਰਵਾਨ ਕਰਨ ਲਈ ਕੁਝ ਲੋਕ ਕੋਝੇ ਹੱਥਕੰਡੇ ਅਪਨਾ ਰਹੇ ਹਨ। ਇਸੇ ਤਹਿਤ ਹੀ ਸਰਕਾਰ ਵੱਲੋਂ ਬਣਾਈ ਗਈ ਹਰਿਆਣਾ ਗੁਰਦੁਆਰਾ ਐਡਹਾਕ ਕਮੇਟੀ ਗੁਰੂ ਘਰਾਂ ਦੇ ਪੰਥਕ ਪ੍ਰਬੰਧਾਂ ਨੂੰ ਸਰਕਾਰ ਦੀ ਦੇਖ-ਰੇਖ ਹੇਠ ਚਲਾਉਣ ਲਈ ਉਤਾਵਲੀ ਹੈ। ਸ਼੍ਰੋਮਣੀ ਕਮੇਟੀ ਜਾਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨਾਲ ਗੱਲਬਾਤ ਕੀਤੇ ਬਿਨਾਂ ਹੀ ਹਰਿਆਣਾ ਦੇ ਗੁਰੂ ਘਰਾਂ ਦੀਆਂ ਗੋਲਕਾਂ ਦੇ ਤਾਲੇ ਤੋੜ ਕੇ ਆਪਣੇ ਤਾਲੇ ਲਗਾਏ ਜਾ ਰਹੇ ਹਨ। ਇਹ ਸਰਕਾਰੀ ਧੱਕੇਸ਼ਾਹੀ ਹੈ, ਜਿਸ ਨੇ ਸਿੱਖ ਕੌਮ ਨੂੰ ਇਕ ਵਾਰ ਫਿਰ ਸੋਚਣ ਲਈ ਮਜ਼ਬੂਰ ਕਰ ਦਿੱਤਾ ਹੈ। ਉਨ੍ਹਾਂ ਸਿੱਖ ਕੌਮ ਨੂੰ ਅਪੀਲ ਕੀਤੀ ਕਿ ਪੰਥ ਵਿਰੋਧੀ ਤਾਕਤਾਂ ਦੀ ਨਿਸ਼ਾਨਦੇਹੀ ਕਰਕੇ ਉਨ੍ਹਾਂ ਨੂੰ ਮੂੰਹ ਤੋੜ ਜਵਾਬ ਦੇਣ।

ਇਸ ਮੌਕੇ ਐਡਵੋਕੇਟ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੀ ਦਸਤਖ਼ਤੀ ਮੁਹਿੰਮ 'ਤੇ ਕੁਝ ਲੋਕਾਂ ਵੱਲੋਂ ਕੀਤੇ ਜਾ ਰਹੇ ਸਵਾਲ 'ਤੇ ਪ੍ਰਤੀਕਰਮ ਦਿੰਦਿਆਂ ਆਖਿਆ ਕਿ ਸੰਗਤ ਵੱਲੋਂ ਭਰੇ ਗਏ ਲੱਖਾਂ ਪ੍ਰੋਫਾਰਮੇ ਰਾਸ਼ਟਰਪਤੀ ਨੂੰ ਭੇਜੇ ਜਾਣਗੇ ਅਤੇ ਇਸ ਦਾ ਸਾਰਾ ਵੇਰਵਾ ਯੂਐਨਓ ਨੂੰ ਦਿੱਤਾ ਜਾਵੇਗਾ। ਇਹ ਲੋਕ ਅਵਾਜ਼ ਸਰਕਾਰਾਂ ਦੇ ਬੰਦ ਕੰਨ ਖੋਲ੍ਹਣ ਅਤੇ ਮਨੁੱਖੀ ਅਧਿਕਾਰਾਂ ਦੀ ਰਖਵਾਲੀ ਲਈ ਕਾਰਜਸ਼ੀਲ ਸੰਸਥਾਵਾਂ ਨੂੰ ਅਸਲੀਅਤ ਤੋਂ ਵੀ ਜਾਣੂ ਕਰਵਾਏਗੀ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰਦੁਆਰਾ ਸ਼ਹੀਦ ਭਾਈ ਲਛਮਣ ਸਿੰਘ ਦੇ ਪ੍ਰਬੰਧਕਾਂ ਨੂੰ ਲੰਗਰ ਹਾਲ ਲਈ ਪੰਜ ਲੱਖ ਰੁਪਏ ਦਾ ਚੈੱਕ ਦਿੱਤਾ ਅਤੇ ਭਵਿੱਖ ਵਿਚ ਹੋਰ ਰਾਸ਼ੀ ਦੇਣ ਦੀ ਵਚਨਬੱਧਤਾ ਪ੍ਰਗਟਾਈ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ੧ ਕਰੋੜ ੧੩ ਲੱਖ ਰੁਪਏ ਤੋਂ ਵੱਧ ਰਾਸ਼ੀ ਦੇ ਚੈੱਕ ਦੇ ਕੇ ਸਨਮਾਨਿਤ ਵੀ ਕੀਤਾ ਗਿਆ। ਇਸ ਮੌਕੇ ਸੀਨੀਅਰ ਅਕਾਲੀ ਆਗੂ ਅਤੇ ਹਲਕਾ ਇੰਚਾਰਜ ਸ. ਰਵੀਕਰਨ ਸਿੰਘ ਕਾਹਲੋਂ ਨੇ ਹਰ ਸਾਲ ਸ਼ਹੀਦ ਭਾਈ ਲਛਮਣ ਸਿੰਘ ਨਾਲ ਸਬੰਧਤ ਨਗਰ ਗੋਧਰਪੁਰ ਵਿਖੇ ਗੁਰਮਤਿ ਸਮਾਗਮ ਕਰਵਾਉਣ ਨੂੰ ਸ਼ਲਾਘਾਯੋਗ ਕਰਾਰ ਦਿੰਦਿਆਂ ਸਮਾਗਮ 'ਚ ਪੁੱਜੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਧੰਨਵਾਦ ਕੀਤਾ। ਇਸ ਤੋਂ ਪਹਿਲਾਂ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਢਾਡੀ ਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਇਤਿਹਾਸ ਨਾਲ ਜੋੜਿਆ।

ਸਮਾਗਮ 'ਚ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸੀਨੀਅਰ ਅਕਾਲੀ ਆਗੂ ਤੇ ਹਲਕਾ ਇੰਚਾਰਜ ਸ. ਰਵੀਕਰਨ ਸਿੰਘ ਕਾਹਲੋਂ, ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਭਗਵੰਤ ਸਿੰਘ ਸਿਆਲਕਾ,

ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡੇ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਕੁਲਦੀਪ ਸਿੰਘ ਤੇੜਾ, ਬੀਬੀ ਜਸਬੀਰ ਕੌਰ ਜੱਫਰਵਾਲ, ਸ. ਗੁਰਵਿੰਦਰ ਸਿੰਘ ਸ਼ਾਮਪੁਰਾ, ਸ. ਸੁਖਵਰਸ਼ ਸਿੰਘ ਪੰਨੂ, ਸ. ਜਸਬੀਰ ਸਿੰਘ ਘੁੰਮਣ, ਸ. ਸੁਖਬੀਰ ਸਿੰਘ ਵਾਹਲਾ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਬਾਬਾ ਸੁੱਖਾ ਸਿੰਘ ਸਰਹਾਲੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਗੁਰਦੁਆਰਾ ਸਾਹਿਬ ਦੇ ਪ੍ਰਧਾਨ ਸ. ਗੁਰਵਿੰਦਰ ਸਿੰਘ, ਸਰਪੰਚ ਸ. ਦਲਬੀਰ ਸਿੰਘ, ਡੀਐਸਪੀ ਸ. ਸੁਖਪਾਲ ਸਿੰਘ, ਸ. ਮਸਵਿੰਦਰ ਸਿੰਘ, ਸ. ਸਤਪਾਲ ਸਿੰਘ, ਸ. ਜਗਦੀਸ਼ ਸਿੰਘ, ਸ. ਜਰਨੈਲ ਸਿੰਘ, ਸ. ਮੇਜਰ ਸਿੰਘ ਅਰਜਨ ਮਾਂਗਾ, ਸ. ਕਰਤਾਰ ਸਿੰਘ, ਪ੍ਰਚਾਰਕ ਭਾਈ ਜਗਦੇਵ ਸਿੰਘ, ਭਾਈ ਸਰਬਜੀਤ ਸਿੰਘ ਢੋਟੀਆਂ, ਭਾਈ ਰਣਜੀਤ ਸਿੰਘ, ਭਾਈ ਬਲਵੰਤ ਸਿੰਘ ਐਨੋਕੋਟ, ਭਾਈ ਵਰਿਆਮ ਸਿੰਘ ਸਮੇਤ ਵੱਡੀ ਗਿਣਤੀ ਸੰਗਤ ਹਾਜ਼ਰ ਸੀ।

੨੧ ਫਰਵਰੀ

# ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸੰਨ ੧੯੨੧ ਵਿਚ ਵਾਪਰੇ ਸਾਕਾ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਭਾਈ ਜਗਤਾਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਕਿਹਾ ਕਿ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਨੂੰ ਅਖੌਤੀ ਮਹੰਤਾਂ ਤੋਂ ਅਜ਼ਾਦ ਕਰਵਾਉਣ ਲਈ ਸਿੱਖ ਯੋਧਿਆਂ ਨੇ ਜਿਸ ਦ੍ਰਿੜ੍ਹਤਾ ਅਤੇ ਦਲੇਰੀ ਦਾ ਪ੍ਰਗਟਾਵਾ ਕੀਤਾ, ਉਹ ਸਿੱਖ ਕੌਮ ਨੂੰ ਸੰਗਠਤ ਕਰਨ ਵਿਚ ਮੀਲ-ਪੱਥਰ ਸਾਬਤ ਹੋਇਆ। ਉਨ੍ਹਾਂ ਕਿਹਾ ਕਿ ਕੌਮ ਦੇ ਇਨ੍ਹਾਂ ਮਹਾਨ ਸ਼ਹੀਦਾਂ ਤੋਂ ਸੇਧ ਲੈ ਕੇ ਪੰਥਕ ਪਹਿਰੇਦਾਰੀ ਕਰਨੀ ਚਾਹੀਦੀ ਹੈ।

ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਸੁਖਦੇਵ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਸਤਨਾਮ ਸਿੰਘ ਰਿਆੜ, ਸ. ਨਿਸ਼ਾਨ ਸਿੰਘ ਜੱਫਰਵਾਲ, ਸ. ਬਿਕਰਮਜੀਤ ਸਿੰਘ ਝੰਗੀ, ਪ੍ਰਚਾਰਕ ਭਾਈ ਤਰਸੇਮ ਸਿੰਘ, ਢਾਡੀ ਭਾਈ ਗੁਰਪ੍ਰੀਤ ਸਿੰਘ ਭੰਗੂ ਆਦਿ ਮੌਜੂਦ ਸਨ।੨੧ ਫ਼ਰਵਰੀ

# ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ 'ਚ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸੰਨ ੧੯੨੧ ਵਿਚ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ

ਸ੍ਰੀ ਨਨਕਾਣਾ ਸਾਹਿਬ ਵਿਖੇ ਵਾਪਰੇ ਸਾਕੇ ਦੇ ਸ਼ਹੀਦਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬਣੇ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਸ੍ਰੀ ਅੰਮ੍ਰਿਤਸਰ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਕਰਵਾਏ ਗਏ ਗੁਰਮਤਿ ਸਮਾਗਮ ਵਿਚ ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੇ ਵਿਦਿਆਰਥੀਆਂ, ਪੰਥ ਪ੍ਰਸਿੱਧ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਵੱਖ-ਵੱਖ ਬੁਲਾਰਿਆਂ ਨੇ ਸੰਗਤ ਨੂੰ ਸੰਬੋਧਨ ਕੀਤਾ।

ਬੁਲਾਰਿਆਂ ਨੇ ਆਪਣੇ ਸੰਬੋਧਨ ਵਿਚ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਇਤਿਹਾਸ ਦੀ ਗਾਥਾ ਬਿਆਨ ਕਰਦਿਆਂ ਕਿਹਾ ਕਿ ਗੁਰੂ ਸਾਹਿਬਾਨ ਵੱਲੋਂ ਦਰਸਾਈ ਵਿਚਾਰਧਾਰਾ ਅਤੇ ਸਿਧਾਂਤਾਂ 'ਤੇ ਚੱਲ ਕੇ ਸ਼ਹਾਦਤਾਂ ਦੇਣ ਵਾਲੇ ਯੋਧਿਆਂ ਨਾਲ ਸਿੱਖ ਇਤਿਹਾਸ ਭਰਿਆ ਪਿਆ ਹੈ, ਜਿਨ੍ਹਾਂ ਦੀ ਸ਼ਹਾਦਤ ਤੋਂ ਸਾਨੂੰ ਪ੍ਰੇਰਣਾ ਲੈਣ ਦੀ ਲੋੜ ਹੈ। ਜ਼ਿਕਰਯੋਗ ਹੈ ਕਿ ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਸ੍ਰੀ ਅੰਮ੍ਰਿਤਸਰ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਬਣਿਆ ਹੈ, ਜਿਸ ਦੀ ਸਿੱਖ ਕੌਮ ਨੂੰ ਵੱਡੀ ਦੇਣ ਹੈ। ਇਸ ਕਾਲਜ ਨੇ ਅਨੇਕਾਂ ਵਿਦਵਾਨ ਅਤੇ ਪੰਥ ਪ੍ਰਸਿੱਧ ਰਾਗੀ ਕੌਮ ਨੂੰ ਦਿੱਤੇ ਹਨ, ਜਿਨ੍ਹਾਂ ਨੇ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਵੱਡਾ ਯੋਗਦਾਨ ਪਾਇਆ ਹੈ।

ਸਮਾਗਮ ਦੌਰਾਨ ਜਿਥੇ ਪੰਥ ਪ੍ਰਸਿੱਧ ਕਥਾਵਾਚਕਾਂ ਦਾ ਸਨਮਾਨ ਕੀਤਾ ਗਿਆ, ਉਥੇ ਹੀ ਡਾ. ਕੇਹਰ ਸਿੰਘ ਨੂੰ ਪ੍ਰਿੰਸੀਪਲ ਗੰਗਾ ਸਿੰਘ ਐਵਾਰਡ ਨਾਲ ਸਨਮਾਨਿਤ ਕੀਤਾ ਗਿਆ, ਜਦਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਹਜ਼ੂਰੀ ਰਾਗੀ ਭਾਈ ਸੁਖਮੰਦਰ ਸਿੰਘ ਆਸਟ੍ਰੇਲੀਆ ਨੂੰ ਪ੍ਰੋ. ਅਵਤਾਰ ਸਿੰਘ ਜੀ ਨਾਜ਼ ਯਾਦਗਾਰੀ ਸਨਮਾਨ ਨਾਲ ਨਿਵਾਜਿਆ ਗਿਆ। ਸਮਾਗਮ ਦੌਰਾਨ ਪਹੁੰਚੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਕਾਲਜ ਦੇ ਪ੍ਰਿੰਸੀਪਲ ਮਨਜੀਤ ਕੌਰ ਵੱਲੋਂ ਧੰਨਵਾਦ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਜਥੇਦਾਰ ਮੰਗਵਿੰਦਰ ਸਿੰਘ ਖਾਪੜਖੇੜੀ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਕਥਾਵਾਚਕ ਗਿਆਨੀ ਗੁਰਬਖ਼ਸ਼ ਸਿੰਘ ਗੁਲਸ਼ਨ, ਸਾਬਕਾ ਹੈੱਡ ਪ੍ਰਚਾਰਕ ਭਾਈ ਅਨੂਪ ਸਿੰਘ, ਗਿਆਨੀ ਗੁਰਿੰਦਰ ਸਿੰਘ ਕੋਮਲ, ਗਿਆਨੀ ਸੰਤੋਖ ਸਿੰਘ ਆਸਟ੍ਰੀਆ, ਇੰਚਾਰਜ ਸ. ਮੇਜਰ ਸਿੰਘ ਅਰਜਨ ਮਾਂਗਾ, ਸਾਬਕਾ ਪ੍ਰਿੰਸੀਪਲ ਡਾ. ਸੂਬਾ ਸਿੰਘ, ਪ੍ਰਿੰ: ਬਲਦੇਵ ਸਿੰਘ, ਪ੍ਰੋ. ਰਵੇਲ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਪ੍ਰੋ. ਕੁਲਰਾਜ ਸਿੰਘ, ਬੀਬੀ ਅਮਰਜੀਤ ਕੌਰ, ਡਾ. ਜਤਿੰਦਰ ਸਿੰਘ, ਗਿਆਨੀ ਪ੍ਰਮਿੰਦਰ ਸਿੰਘ, ਭਾਈ ਦਿਲਪ੍ਰੀਤ ਸਿੰਘ, ਸ. ਜਤਿੰਦਰਪਾਲ ਸਿੰਘ, ਸ. ਗੁਰਮੇਲ ਸਿੰਘ, ਸ. ਸੁਖਬੀਰ ਸਿੰਘ ਪੰਨਵਾਂ, ਸ. ਰਜਿੰਦਰ ਸਿੰਘ ਆਦਿ ਮੌਜੂਦ ਸਨ।੨੨ ਫਰਵਰੀ

# ਸ਼੍ਰੋਮਣੀ ਕਮੇਟੀ ਨੇ ਹਰਿਆਣਾ ਐਡਹਾਕ ਗੁਰਦੁਆਰਾ ਕਮੇਟੀ ਨੂੰ ਲੈ ਕੇ 3 ਮਾਰਚ ਨੂੰ ਸੱਦਿਆ ਇਜਲਾਸ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਦੀ ਹੰਗਾਮੀ ਇਕੱਤਰਤਾ 'ਚ ਲਿਆ ਫੈਸਲਾ

## ਹਰਿਆਣਾ ਸਰਕਾਰ ਦੀ ਨਾਮਜ਼ਦ ਕਮੇਟੀ ਦੀ ਕਾਰਵਾਈ ਅੰਗਰੇਜ਼ਾਂ ਸਮੇਂ ਮਹੰਤਾਂ ਵੱਲੋਂ ਕੀਤੀ ਜਾਂਦੀ ਧੱਕੇਸ਼ਾਹੀ ਤੋਂ ਘੱਟ ਨਹੀਂ- ਐਡਵੋਕੇਟ ਧਾਮੀ

ਚੰਡੀਗੜ੍ਹ- ਹਰਿਆਣਾ ਐਡਹਾਕ ਗੁਰਦੁਆਰਾ ਕਮੇਟੀ ਵੱਲੋਂ ਬੀਤੇ ਦਿਨਾਂ ਅੰਦਰ ਗੁਰਦੁਆਰਿਆਂ

'ਤੇ ਕੀਤੇ ਗਏ ਕਬਜ਼ਿਆਂ ਦੇ ਮਾਮਲੇ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ੩ ਮਾਰਚ ੨੦੨੩ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦਾ ਉਚੇਚਾ ਇਜਲਾਸ ਸੱਦ ਲਿਆ ਹੈ। ਇਹ ਫੈਸਲਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ੭੨ ਘੰਟਿਆਂ ਦੇ ਨੋਟਿਸ 'ਤੇ ਇਕ ਨੁਕਾਤੀ ਏਜੰਡਾ ਵਿਚਾਰਨ ਲਈ ਹੋਈ ਇਕੱਤਰਤਾ ਵਿਚ ਕੀਤਾ ਗਿਆ। ਇਥੇ ਕਲਗੀਧਰ ਨਿਵਾਸ ਵਿਖੇ ਅੱਜ ਹੋਈ ਇਕੱਤਰਤਾ ਦੌਰਾਨ ਹਰਿਆਣਾ ਦੇ ਇਤਿਹਾਸਕ ਗੁਰਦੁਆਰਿਆਂ ਦੇ ਪ੍ਰਬੰਧ ਨੂੰ ਹਰਿਆਣਾ ਸਰਕਾਰ ਵੱਲੋਂ ਗਿਣੀ ਮਿਥੀ ਸਾਜ਼ਿਸ਼ ਤਹਿਤ ਆਪਣੇ ਅਧੀਨ ਚਲਾਉਣ ਦੀ ਕਰੜੀ ਨਿੰਦਾ ਕਰਦਿਆਂ ਇਸ ਨੂੰ ਭਾਜਪਾ ਦਾ ਸਿੱਖ ਕੌਮ 'ਤੇ ਵੱਡਾ ਹਮਲਾ ਕਰਾਰ ਦਿੱਤਾ ਗਿਆ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੀਡੀਆ ਨਾਲ ਗੱਲ ਕਰਦਿਆਂ ਕਿਹਾ ਕਿ ਸੁਪਰੀਮ ਕੋਰਟ ਦੇ ਫੈਸਲੇ ਦੀ ਆੜ ਹੇਠ ਹਰਿਆਣਾ ਦੀ ਸਰਕਾਰ ਨੇ ਸਿੱਖ ਗੁਰਧਾਮਾਂ ਨੂੰ ਆਪਣੇ ਕਬਜ਼ੇ ਹੇਠ ਲੈਣ ਦਾ ਘਿਨੌਣਾ ਯਤਨ ਕੀਤਾ ਹੈ। ਉਨ੍ਹਾਂ ਕਿਹਾ ਕਿ ਹਰਿਆਣਾ ਐਡਹਾਕ ਕਮੇਟੀ ਨੂੰ ਧੱਕੇ ਨਾਲ ਗੁਰੂ ਘਰਾਂ ਦਾ ਪ੍ਰਬੰਧ ਦਵਾਉਣ ਲਈ ਮਰਯਾਦਾ ਦੀ ਘੋਰ ਉਲੰਘਣਾ ਕੀਤੀ ਗਈ ਅਤੇ ਪੁਲਿਸ ਕਰਮੀ ਜੋੜੇ ਪਾ ਕੇ ਗੁਰਦੁਆਰਾ ਪਰਕਰਮਾਂ ਅੰਦਰ ਦਾਖ਼ਲ ਹੋਏ। ਉਨ੍ਹਾਂ ਕਿਹਾ ਕਿ ਹਰਿਆਣਾ ਸਰਕਾਰ ਅਤੇ ਐਡਹਾਕ ਕਮੇਟੀ ਦੀ ਇਸ ਹਰਕਤ ਨਾਲ ਸਿੱਖ ਭਾਵਨਾਵਾਂ ਨੂੰ ਭਾਰੀ ਸੱਟ ਵੱਜੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਹਰਿਆਣਾ ਸਰਕਾਰ ਸੁਪਰੀਮ ਕੋਰਟ ਦੇ ਹੁਕਮਾਂ ਵਿਰੁੱਧ ਭੁਗਤ ਰਹੀ ਹੈ। ਕੋਰਟ ਦੇ ਫੈਸਲੇ 'ਚ ਸਪੱਸ਼ਟ ਹੈ ਕਿ ਹਰਿਆਣਾ ਕਮੇਟੀ ਕਾਰਜਸ਼ੀਲ ਕਰਨ ਲਈ ਚੋਣ ਕੀਤੀ ਜਾਵੇ ਅਤੇ ਚੁਣੇ ਜਾਣ ਵਾਲੇ ਮੈਂਬਰ ਅੰਮ੍ਰਿਤਧਾਰੀ ਹੋਣ, ਪਰ ਸਰਕਾਰ ਵੱਲੋਂ ਨਾਮਜ਼ਦ ਕਮੇਟੀ ਵਿਚ ਵੱਡੀ ਗਿਣਤੀ ਮੈਂਬਰ ਰਹਿਤ ਤੋਂ ਸੱਖਣੇ ਹਨ। ਇਸ ਤੋਂ ਇਲਾਵਾ ਨੋਟੀਫਿਕੇਸ਼ਨ ਰਾਹੀਂ ਕਮੇਟੀ ਚੁਣਨ ਦੀ ਪ੍ਰਕਿਰਿਆ ਵੀ ਗੈਰ-ਸੰਵਿਧਾਨਕ ਹੈ, ਕਿਉਂਕਿ ਇਹ ੨੪ ਅਕਤੂਬਰ ੨੦੨੨ ਨੂੰ ਗਵਰਨਰ ਰਾਹੀਂ ਆਰਡੀਨੈਂਸ ਜਾਰੀ ਕਰਵਾ ਕੇ ਗੁਰੂ ਘਰ ਦੇ ਪ੍ਰਬੰਧ 'ਤੇ ਸਰਕਾਰੀ ਕਬਜ਼ੇ ਦਾ ਰਾਹ ਬਣਾਇਆ ਗਿਆ ਹੈ।

ਸ਼੍ਰੋਮਣੀ ਕਮੇਟੀ ਨੇ ਇਸ ਸਬੰਧ ਵਿਚ ਇਕ ਪੰਜ ਮੈਂਬਰੀ ਕਮੇਟੀ ਸਥਾਪਤ ਕੀਤੀ ਸੀ, ਜਿਸ ਦੀ ਰਿਪੋਰਟ ਅੱਜ ਦੀ ਅੰਤ੍ਰਿੰਗ ਕਮੇਟੀ ਵਿਚ ਵਿਚਾਰੀ ਗਈ ਹੈ। ਉਨ੍ਹਾਂ ਦੱਸਿਆ ਕਿ ਜਾਂਚ ਕਮੇਟੀ ਦੀ ਰਿਪੋਰਟ ਵਿਚ ਸਪੱਸ਼ਟ ਹੋਇਆ ਹੈ ਕਿ ਹਰਿਆਣਾ ਐਡਹਾਕ ਕਮੇਟੀ ਨੇ ਸਰਕਾਰ ਦੀ ਸਪ੍ਰਸਤੀ ਹੇਠ ਗੁਰੂ ਘਰਾਂ ਵਿਚ ਧੱਕੇਸ਼ਾਹੀ ਕੀਤੀ ਹੈ। ਹਰਿਆਣਾ 'ਚ ਬਣੀ ਸਰਕਾਰੀ ਕਮੇਟੀ ਦੇ ਪ੍ਰਧਾਨ ਮਹੰਤ ਕਰਮਜੀਤ ਸਿੰਘ ਅਤੇ ਮੈਂਬਰ ਭਾਈ ਬਲਜੀਤ ਸਿੰਘ ਦਾਦੂਵਾਲ ਦੇ ਹਥਿਆਰਬੰਦ ਬੰਦੇ ਗੁਰੂ ਘਰ ਵਿਚ ਜਬਰੀ ਦਾਖ਼ਲ ਹੋਏ ਅਤੇ ਗੁਰ-ਮਰਯਾਦਾ ਦੀ ਪ੍ਰਵਾਹ ਕੀਤੇ ਬਿਨਾਂ ਗੋਲਕਾਂ ਦੇ ਜਿੰਦਰੇ ਤੋੜ ਕੇ ਆਪਣੇ ਲਗਾ ਦਿੱਤੇ ਗਏ। ਪੁਲਿਸ ਪ੍ਰਸ਼ਾਸਨ ਨੇ ਵੀ ਸੰਗਤਾਂ ਦੇ ਸਤਿਕਾਰ ਨੂੰ ਸੱਟ ਮਾਰਦਿਆਂ ਮਰਯਾਦਾ ਨੂੰ ਤਾਰ-ਤਾਰ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਅੰਗਰੇਜ਼ ਸਰਕਾਰ ਦੇ ਸਮੇਂ ਮਹੰਤਾਂ ਵੱਲੋਂ ਕੀਤੀ ਜਾਂਦੀ ਧੱਕੇਸ਼ਾਹੀ ਤੋਂ ਘੱਟ ਨਹੀਂ ਸੀ। ਉਨ੍ਹਾਂ ਆਖਿਆ ਕਿ ਕਦੇ ਕਾਂਗਰਸ ਜਮਾਤ ਅਜਿਹੀਆਂ ਸਿੱਖ ਵਿਰੋਧੀ ਕਾਰਵਾਈਆਂ ਕਰਦੀ ਸੀ, ਪਰ ਅੱਜ ਭਾਰਤੀ ਜਨਤਾ ਪਾਰਟੀ ਵੀ ਉਸ ਤੋਂ ਪਿੱਛੇ ਨਹੀਂ ਰਹੀ। ਕਾਂਗਰਸ ਦੀ ਤਰ੍ਹਾਂ ਇਸ ਦਾ ਖਮਿਆਜ਼ਾ ਭਾਜਪਾ ਨੂੰ ਵੀ ਭੁਗਤਣਾ ਪਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਦੀ ਅੰਤ੍ਰਿੰਗ ਕਮੇਟੀ ਨੇ ਸਿੱਖਾਂ ਦੇ ਸ਼ਕਤੀ ਸੋਮੇ ਗੁਰਦੁਆਰਾ ਸਾਹਿਬਾਨ ਦੀ ਮਾਣ-ਮਰਯਾਦਾ ਦੇ ਉਲੰਘਣ ਦੀ ਕਰੜੀ ਅਲੋਚਨਾ ਕਰਦਿਆਂ ਇਸ ਸਬੰਧ ਵਿਚ ਅਗਲੀ ਰੂਪਰੇਖਾ ਉਲੀਕਣ ਲਈ ਸਮੂਹ ਮੈਂਬਰਾਂ ਦੀ ਜਨਰਲ ਇਕੱਤਰਤਾ ਸੱਦਣ ਦਾ ਫੈਸਲਾ ਕੀਤਾ ਹੈ। ਇਜਲਾਸ ਦੌਰਾਨ ਆਏ ਸੁਝਾਵਾਂ ਅਨੁਸਾਰ ਅਗਲੀ ਰੂਪ ਰੇਖਾ ਉਲੀਕੀ ਜਾਵੇਗੀ।

ਇਕੱਤਰਤਾ 'ਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਮੋਹਨ ਸਿੰਘ ਬੰਗੀ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸੁਰਜੀਤ ਸਿੰਘ ਤੁਗਲਵਾਲ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਬਾਬਾ ਗੁਰਪ੍ਰੀਤ ਸਿੰਘ, ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਸਿਮਰਜੀਤ ਸਿੰਘ, ਸ. ਲਖਬੀਰ ਸਿੰਘ, ਸ. ਸ਼ਾਹਬਾਜ਼ ਸਿੰਘ, ਆਦਿ ਮੌਜੂਦ ਸਨ।੨੪ ਫ਼ਰਵਰੀ

# ਸ੍ਰੀ ਦਰਬਾਰ ਸਾਹਿਬ ਵਿਖੇ ਲੰਗਰ ਲਈ ਰਸਦਾਂ ਵਾਸਤੇ ਸਟੋਰ ਤਿਆਰ ਕਰਨ ਦੀ ਸੇਵਾ ਆਰੰਭ

## ਸੰਗਤਾਂ ਲਈ ਵਿਸ਼ਾਲ ਕਾਰ ਪਾਰਕਿੰਗ ਵੀ ਹੋਵੇਗੀ ਤਿਆਰ

ਅੰਮ੍ਰਿਤਸਰ– ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜਦੀਆਂ ਸੰਗਤਾਂ ਦੀ ਸਹੂਲਤ ਲਈ ਕਾਰ ਪਾਰਕਿੰਗ ਅਤੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਦੀਆਂ ਰਸਦਾਂ ਲਈ ਸਟੋਰ ਦੀ ਉਸਾਰੀ ਲਈ ਅੱਜ ਕਾਰ ਸੇਵਾ ਦੀ ਸ਼ੁਰੂਆਤ ਕੀਤੀ ਗਈ। ਸ਼੍ਰੋਮਣੀ ਕਮੇਟੀ ਵੱਲੋਂ ਇਹ ਕਾਰ ਪਾਰਕਿੰਗ ਅਤੇ ਰਸਦਾਂ ਲਈ ਸਟੋਰ ਰਾਮ ਤਲਾਈ ਚੌਂਕ ਨਜ਼ਦੀਕ ਪੁਰਾਣੀ ਹੰਸਲੀ ਦੇ ਸਥਾਨ 'ਤੇ ਬਣਾਇਆ ਜਾਵੇਗਾ, ਜਿਸ ਦੀ ਸੇਵਾ ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲਿਆਂ ਨੂੰ ਸੌਂਪੀ ਗਈ ਹੈ। ਸੰਗਤਾਂ ਦੀ ਹਾਜ਼ਰੀ ਵਿਚ ਕਾਰਸੇਵਾ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਗੁਰਬਾਣੀ ਜਾਪ ਕੀਤਾ ਅਤੇ ਅਰਦਾਸ ਭਾਈ ਸੁਖਦੇਵ ਸਿੰਘ ਵੱਲੋਂ ਕੀਤੀ ਗਈ, ਜਿਸ ਮਗਰੋਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਟੱਕ ਲਗਾ ਕੇ ਸੇਵਾ ਆਰੰਭ ਕੀਤੀ।

ਦੱਸਣਯੋਗ ਹੈ ਕਿ ਸ੍ਰੀ ਦਰਬਾਰ ਸਾਹਿਬ ਵਿਖੇ ਪੁੱਜਦੀਆਂ ਸੰਗਤਾਂ ਨੂੰ ਆਪਣੇ ਵਹੀਕਲ ਖੜ੍ਹੇ ਕਰਨ ਦੀ ਵੱਡੀ ਮੁਸ਼ਕਲ ਆਉਂਦੀ ਹੈ, ਜਿਸ ਨੂੰ ਧਿਆਨ ਵਿਚ ਰੱਖਦਿਆਂ ਸ਼੍ਰੋਮਣੀ ਕਮੇਟੀ ਨੇ ਪੁਰਾਣੀ ਹੰਸਲੀ ਦੇ ਸਥਾਨ 'ਤੇ ਕਾਰ ਪਾਰਕਿੰਗ ਬਣਾਈ ਜਾ ਰਹੀ ਹੈ। ਇਸ ਤੋਂ ਇਲਾਵਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਜ਼ਦੀਕ ਰਸਦਾਂ ਦੇ ਵਾਹਨ ਲੈ ਕੇ ਪੁੱਜਣਾ ਮੁਸ਼ਕਲ ਹੋਣ ਕਾਰਨ ਹੁਣ ਇਥੇ ਖੁੱਲ੍ਹੀ ਥਾਂ 'ਤੇ ਸਟੋਰ ਵੀ ਕਾਰਜਸ਼ੀਲ ਕੀਤਾ ਜਾਵੇਗਾ।

ਅੱਜ ਲੰਗਰ ਸਟੋਰ ਅਤੇ ਪਾਰਕਿੰਗ ਦੀ ਸੇਵਾ ਆਰੰਭ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਸਾਹਿਬ ਵਾਲੇ, ਬਾਬਾ ਗੁਰਮੀਤ ਸਿੰਘ, ਬਾਬਾ ਕਿਰਪਾਲ ਸਿੰਘ, ਬਾਬਾ ਸੁੱਖਾ ਸਿੰਘ, ਬਾਬਾ ਬਲਵੰਤ ਸਿੰਘ, ਬਾਬਾ ਗੁਰਮੇਲ ਸਿੰਘ, ਬਾਬਾ ਜੋਗਾ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਧਰਮ ਪ੍ਰਚਾਰ ਕਮੇਟੀ ਦੇ ਸੁਪਰਡੈਂਟ ਸ. ਰਾਜਿੰਦਰ ਸਿੰਘ ਰੂਬੀ ਅਟਾਰੀ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜੱਫਰਵਾਲ, ਐਕਸੀਅਨ ਸ. ਜਤਿੰਦਰਪਾਲ ਸਿੰਘ, ਐਸਡੀਓ ਸ. ਸੁਖਜਿੰਦਰ ਸਿੰਘ, ਮੀਤ ਮੈਨੇਜਰ ਸ. ਰਵਿੰਦਰਪਾਲ ਸਿੰਘ ਅਤੇ ਸੰਗਤਾਂ ਮੌਜੂਦ ਸਨ।

੨੭ ਫ਼ਰਵਰੀ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੈਂਚੁਰੀ ਪਲਾਈ ਬੋਰਡ ਕੰਪਨੀ ਵੱਲੋਂ 1 ਕਰੋੜ ਰੁਪਏ ਦਾ ਚੈੱਕ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਪ੍ਰਗਟਾਉਂਦਿਆਂ ਸੈਂਚੁਰੀ ਪਲਾਈ ਬੋਰਡ ਕੰਪਨੀ ਵੱਲੋਂ ੧ ਕਰੋੜ ਰੁਪਏ ਦਾ ਚੈੱਕ ਭੇਟ ਕੀਤਾ ਗਿਆ। ਕੰਪਨੀ ਦੇ ਚੇਅਰਮੈਨ ਸ੍ਰੀ ਸੰਜੈ ਬਜਨੀਕਾ, ਐਮਡੀ ਸ੍ਰੀ ਪ੍ਰੇਮ ਬਜਨੀਕਾ ਅਤੇ ਸ੍ਰੀ ਸੰਜੈ ਅਗਰਵਾਲ ਵੱਲੋਂ ਇਹ ਚੈੱਕ ਕੰਪਨੀ ਦੇ ਏਜੀਐਮ ਸ੍ਰੀ ਬੀਐਸ ਜਸਵਾਲ ਨੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਨੂੰ ਸੌਂਪਿਆ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਪਿਛਲੇ ਦਿਨੀਂ ਸੈਂਚੁਰੀ ਪਲਾਈ ਬੋਰਡ ਕੰਪਨੀ ਦੇ ਚੇਅਰਮੈਨ ਅਤੇ ਹੋਰ ਅਧਿਕਾਰੀ ਪਰਿਵਾਰ ਸਮੇਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਸਨ ਅਤੇ ਉਨ੍ਹਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਸੇਵਾਵਾਂ ਵਿਚ ਹਿੱਸਾ ਪਾਉਣ ਦੀ ਇੱਛਾ ਪ੍ਰਗਟਾਈ ਸੀ। ਇਸੇ ਤਹਿਤ ਹੀ ਅੱਜ ਉਨ੍ਹਾਂ ਨੇ ਆਪਣੇ ਕੰਪਨੀ ਅਧਿਕਾਰੀਆਂ ਰਾਹੀਂ ੧ ਕਰੋੜ ਦੀ ਰਾਸ਼ੀ ਦਾ ਚੈੱਕ ਭੇਟ ਭੇਜਿਆ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸੈਂਚਰੀ ਪਲਾਈ ਬੋਰਡ ਕੰਪਨੀ ਏਜੀਐਮ ਸ੍ਰੀ ਬੀਐਸ ਜਸਵਾਲ ਅਤੇ ਹੋਰ ਅਧਿਕਾਰੀਆਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ ਸਮੇਤ ਕੰਪਨੀ ਅਧਿਕਾਰੀ ਸ. ਬਲਵਿੰਦਰ ਸਿੰਘ ਸਭਰਵਾਲ, ਐਨਆਰਆਈ ਸ. ਜਗਜੀਤ ਸਿੰਘ ਆਦਿ ਹਾਜ਼ਰ ਸਨ।

੨੮ ਫ਼ਰਵਰੀ

# ਸ਼੍ਰੋਮਣੀ ਕਮੇਟੀ ਦੇ ਸੇਵਾਮੁਕਤ ਹੋਏ ਮੁਲਾਜ਼ਮਾਂ ਨੂੰ ਕੀਤਾ ਸਨਮਾਨਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਸੇਵਾ ਮੁਕਤ ਹੋਏ ਸੁਪਰਵਾਈਜ਼ਰ ਸ. ਰਮਿੰਦਰਪਾਲ ਸਿੰਘ, ਸਹਾਇਕ ਚੀਫ ਗੁਰਦੁਆਰਾ ਇੰਸਪੈਕਟਰ ਸ. ਅਮਰਜੀਤ ਸਿੰਘ ਤੇ ਧਰਮ ਪ੍ਰਚਾਰ ਕਮੇਟੀ ਦੇ ਸੇਵਾਦਾਰ ਭਾਈ ਗੁਰਬਿੰਦਰ ਸਿੰਘ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਸਨਮਾਨਿਤ ਕੀਤਾ ਗਿਆ। ਇਨ੍ਹਾਂ ਨੂੰ ਸੇਵਾ ਮੁਕਤ ਹੋਣ 'ਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਹੋਰ ਅਧਿਕਾਰੀਆਂ ਨੇ ਗੁਰੂ ਬਖਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਤ ਕੀਤਾ। ਇਸ ਮੌਕੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸੇਵਾ ਮੁਕਤ ਹੋਏ ਮੁਲਾਜ਼ਮਾਂ ਦੇ ਕੰਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਪੂਰੀ ਤਨਦੇਹੀ ਨਾਲ ਨਿਭਾਈ ਹੈ ਅਤੇ ਆਸ ਕਰਦੇ ਹਾਂ ਕਿ ਭਵਿੱਖ ਵਿਚ ਨਿਸ਼ਕਾਮ ਭਾਵਨਾ ਨਾਲ ਸਿੱਖ ਸੰਸਥਾ ਦੀਆਂ ਗਤੀਵਿਧੀਆਂ ਨੂੰ ਸੰਗਤਾਂ ਤੱਕ ਪਹੁੰਚਾਉਣ ਦੀ ਜ਼ੁੰਮੇਵਾਰੀ ਨਿਭਾਉਣਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਪ੍ਰਿੰਸੀਪਲ ਸਤਵੰਤ ਕੌਰ ਡਾਇਰੈਕਟਰ, ਇੰਚਾਰਜ ਸ. ਸੁਖਬੀਰ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਕਾਰਜ ਸਿੰਘ, ਸ. ਦਵਿੰਦਰ ਸਿੰਘ ਖੁਸ਼ੀਪੁਰ, ਸ. ਪਰਮਜੀਤ ਸਿੰਘ ਐਕਸੀਅਨ ਅਤੇ ਸ. ਅਮਰਜੀਤ ਸਿੰਘ ਮੌਜੂਦ ਸਨ। ੨੮ ਫ਼ਰਵਰੀ

# ਬੇਅਦਬੀ ਦੇ ਕੇਸਾਂ ਦੀ ਸੁਣਵਾਈ ਪੰਜਾਬ ਤੋਂ ਬਾਹਰ ਜਾਣਾ ਸਰਕਾਰ ਦੀ ਨਕਾਮੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਬਰਗਾੜੀ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹੋਈ ਬੇਅਦਬੀ ਦੇ ਮਾਮਲੇ ਵਿਚ ਚੱਲ ਰਹੇ ਕੇਸਾਂ ਦੀ ਸੁਣਵਾਈ ਪੰਜਾਬ ਤੋਂ ਬਾਹਰ ਜਾਣਾ ਪੰਜਾਬ ਸਰਕਾਰ ਦੇ ਮੱਥੇ 'ਤੇ ਕਲੰਕ ਹੈ। ਇਸ ਨਾਲ ਸਰਕਾਰ ਦੀ ਬੇਅਦਬੀ ਮਾਮਲਿਆਂ ਬਾਰੇ ਗੰਭੀਰਤਾ ਦੀ ਅਸਲੀਅਤ ਦਾ ਪਤਾ ਲਗਦਾ ਹੈ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੁਪਰੀਮ ਕੋਰਟ ਵੱਲੋਂ ਬੇਅਦਬੀ ਮਾਮਲਿਆਂ ਦੀ ਸੁਣਵਾਈ ਪੰਜਾਬ ਤੋਂ ਬਾਹਰ ਕਰਨ ਬਾਰੇ ਆਏ ਫੈਸਲੇ 'ਤੇ ਪ੍ਰਤੀਕਰਮ ਦਿੰਦਿਆਂ ਕੀਤਾ। ਐਡਵੋਕੇਟ ਧਾਮੀ ਨੇ ਕਿਹਾ ਕਿ ਅੱਠ ਸਾਲ ਦੇ ਲੰਮੇ ਅਰਸੇ ਬਾਅਦ ਇਸ ਕੇਸ ਸਬੰਧੀ ਚਲਾਨ ਪੇਸ਼ ਹੋਇਆ ਸੀ, ਜਿਸ ਵਿਚ ਡੇਰਾ ਪ੍ਰੇਮੀਆਂ ਦੇ ਨਾਲ ਸੌਦਾ ਸਾਧ ਨੂੰ ਵੀ ਨਾਮਜ਼ਦ ਕੀਤਾ ਗਿਆ ਸੀ। ਉਨ੍ਹਾਂ ਕਿਹਾ ਕਿ ਸਿੱਖ ਭਾਵਨਾਵਾਂ ਨਾਲ ਜੁੜੇ ਹੋਏ ਇਸ ਸੰਵੇਦਨਸ਼ੀਲ ਮਾਮਲੇ ਪ੍ਰਤੀ ਮੌਜੂਦਾ ਪੰਜਾਬ ਸਰਕਾਰ ਨੇ ਕੇਸ ਦੀ ਮਜਬੂਤ ਪੈਰਵਾਈ ਨਹੀਂ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਤੋਂ ਪਹਿਲਾਂ ਪੰਜਾਬ ਦੀ ਕਾਂਗਰਸ ਸਰਕਾਰ ਵੀ ਬੇਅਦਬੀ ਮਾਮਲਿਆਂ 'ਤੇ ਸਿਆਸਤ ਹੀ ਕਰਦੀ ਰਹੀ ਅਤੇ ਹੁਣ ਆਮ ਆਦਮੀ ਪਾਰਟੀ ਦੀ ਸਰਕਾਰ ਵੀ ਸਿੱਖਾਂ ਲਈ ਇਸ ਬੇਹੱਦ ਸੰਜੀਦਾ ਮਾਮਲੇ 'ਤੇ ਕੇਵਲ ਸਮਾਂ ਲੰਘਾ ਰਹੀ ਹੈ। ਉਨ੍ਹਾਂ ਕਿਹਾ ਕਿ ਚਾਹੀਦਾ ਤਾਂ ਇਹ ਸੀ ਕਿ ਪੰਜਾਬ ਸਰਕਾਰ ਹਰ ਹਾਲ ਵਿਚ ਇਸ ਮਾਮਲੇ 'ਤੇ ਆਪਣਾ ਮਜਬੂਤ ਪੱਖ ਰੱਖਦੀ, ਪਰ ਸਰਕਾਰ ਦੀ ਨਕਾਮੀ ਨੇ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਈ ਹੈ।

ਉਨ੍ਹਾਂ ਕਿਹਾ ਕਿ ਸਰਕਾਰਾਂ ਪਹਿਲਾਂ ਹੀ ਸੌਦਾ ਸਾਧ 'ਤੇ ਮਿਹਰਬਾਨ ਹਨ ਅਤੇ ਉਸ ਨੂੰ ਬਾਰ-ਬਾਰ ਪੈਰੋਲ ਦੇ ਕੇ ਵਿਸ਼ੇਸ਼ ਖਾਤਰਦਾਰੀ ਕੀਤੀ ਜਾ ਰਹੀ ਹੈ। ਅਜਿਹੇ ਵਿਚ ਬੇਅਦਬੀ ਮਾਮਲਿਆਂ ਦਾ ਪੰਜਾਬ ਤੋਂ ਬਾਹਰ ਜਾਣਾ ਪੰਜਾਬ ਸਰਕਾਰ 'ਤੇ ਵੱਡਾ ਸਵਾਲ ਹੈ। ਉਨ੍ਹਾਂ ਬੇਅਦਬੀ ਮਾਮਲਿਆ ਦੀ ਸੁਣਵਾਈ ਬਾਹਰ ਜਾਣ ਦੀ ਕਰੜੀ ਨਿੰਦਾ ਕਰਦਿਆਂ ਕਿਹਾ ਕਿ ਸਰਕਾਰ ਨੂੰ ਆਪਣੀ ਨਕਾਮੀ ਲਈ ਜਨਤਕ ਮੁਆਫੀ ਮੰਗਣੀ ਚਾਹੀਦੀ ਹੈ।੧ ਮਾਰਚ

# ਸ਼੍ਰੋਮਣੀ ਕਮੇਟੀ ਦੇ ਇਜਲਾਸ ਨੇ ਭਾਰਤ ਸਰਕਾਰ ਪਾਸੋਂ ਹਰਿਆਣਾ ਗੁਰਦੁਆਰਾ ਐਕਟ ਰੱਦ ਕਰਨ ਦੀ ਕੀਤੀ ਮੰਗ

## 6 ਮੈਂਬਰੀ ਕਮੇਟੀ ਗਠਤ, ਭਾਰਤ ਦੇ ਸੰਸਦ ਮੈਂਬਰਾਂ ਤੱਕ ਕੀਤੀ ਜਾਵੇਗੀ ਪਹੁੰਚ-ਐਡਵੋਕੇਟ ਧਾਮੀ

## ਹਾਜ਼ਰ ਮੈਂਬਰਾਂ ਨੇ ਇਕਸੁਰ ਹੋ ਕੇ ਹਰਿਆਣਾ ਦੇ ਗੁਰਦੁਆਰਿਆਂ 'ਚ ਸਰਕਾਰੀ ਦਖ਼ਲ ਦੀ ਕੀਤੀ ਆਲੋਚਨਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਅੱਜ ਬੁਲਾਏ ਗਏ ਵਿਸ਼ੇਸ਼ ਇਜਲਾਸ ਦੌਰਾਨ ਹਰਿਆਣਾ ਸਰਕਾਰ ਅਤੇ ਉਸ ਦੀ ਨਾਮਜ਼ਦ ਐਡਹਾਕ ਗੁਰਦੁਆਰਾ ਕਮੇਟੀ ਵੱਲੋਂ ਇਤਿਹਾਸਕ ਗੁਰਦੁਆਰਿਆਂ ਦੇ ਪ੍ਰਬੰਧਾਂ 'ਤੇ ਜਬਰੀ ਕਬਜ਼ਾ ਕਰਨ ਦੀ ਸਖ਼ਤ ਨਿੰਦਾ ਦਾ ਮਤਾ ਕਰਦਿਆਂ ਇਸ ਮਾਮਲੇ 'ਤੇ ਸੰਸਦ ਦਾ ਵਿਸ਼ੇਸ਼ ਇਜਲਾਸ ਸੱਦ ਕੇ ਹਰਿਆਣਾ ਸਿੱਖ ਗੁਰਦੁਆਰਾ ਮੈਨੇਜਮੈਂਟ ਐਕਟ ੨੦੧੪ ਰੱਦ ਕਰਨ

ਦੀ ਭਾਰਤ ਸਰਕਾਰ ਪਾਸੋਂ ਮੰਗ ਕੀਤੀ ਗਈ ਹੈ। ਇਸ ਸਬੰਧ ਵਿਚ ਚਾਰਾਜੋਈ ਲਈ ਇਕ ੬ ਮੈਂਬਰੀ ਕਮੇਟੀ ਦਾ ਗਠਨ ਵੀ ਕੀਤਾ ਗਿਆ, ਜੋ ਪੂਰੇ ਭਾਰਤ ਅੰਦਰ ਵੱਖ-ਵੱਖ ਪਾਰਟੀਆਂ ਅਤੇ ਸੰਸਦ ਦੇ ਦੋਵੇਂ ਸਦਨਾਂ ਦੇ ਮੈਂਬਰਾਂ ਨਾਲ ਰਾਬਤਾ ਕਰਕੇ ਸਿੱਖਾਂ ਦੀ ਸੰਵਿਧਾਨਕ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਜਬਰੀ ਖੰਡਤ ਕਰਨ ਬਾਰੇ ਅਵਾਜ਼ ਉਠਾਉਣ ਲਈ ਆਖੇਗੀ। ਇਜਲਾਸ ਅੰਦਰ ਭਾਰਤ ਦੇ ਸਮੂਹ ਸੰਸਦ ਮੈਂਬਰਾਂ ਨੂੰ ਇਸ ਸਬੰਧੀ ਪੱਤਰ ਲਿਖਣ ਦਾ ਫੈਸਲਾ ਕੀਤਾ ਗਿਆ। ਇਸ ਦੇ ਨਾਲ ਹੀ ਭਾਰਤੀ ਜਨਤਾ ਪਾਰਟੀ ਵੱਲੋਂ ਘੱਟਗਿਣਤੀਆਂ ਨਾਲ ਕੀਤੀ ਜਾ ਰਹੀ ਬੇਇਨਸਾਫ਼ੀ ਅਤੇ ਧੱਕੇਸ਼ਾਹੀ ਵਿਰੁੱਧ ਵੀ ਇਕ ਮਤਾ ਪਾਸ ਕੀਤਾ ਗਿਆ। ਇਹ ਵਿਸ਼ੇਸ਼ ਇਜਲਾਸ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਅੰਦਰ ਹੋਇਆ, ਜਿਸ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਬਲਵਿੰਦਰ ਸਿੰਘ, ਗਿਆਨੀ ਬਲਜੀਤ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਵੱਡੀ ਗਿਣਤੀ ਮੈਂਬਰਾਂ ਨੇ ਸ਼ਮੂਲੀਅਤ ਕੀਤੀ।

ਇਜਲਾਸ ਅੰਦਰ ਵੱਖ-ਵੱਖ ਬੁਲਾਰਿਆਂ ਨੇ ਆਪਣੇ ਵਿਚਾਰ ਪ੍ਰਗਟ ਕਰਦਿਆਂ ਹਰਿਆਣਾ ਦੀ ਸਰਕਾਰ ਵੱਲੋਂ ਆਪਣੀ ਨਾਮਜ਼ਦ ਐਡਹਾਕ ਗੁਰਦੁਆਰਾ ਕਮੇਟੀ ਰਾਹੀਂ ਗੁਰੂ ਘਰਾਂ ਦੀਆਂ ਗੋਲਕਾਂ ਦੇ ਤਾਲੇ ਕੱਟਣ, ਬਾਵਰਦੀ ਤੇ ਜੁੱਤੀਆਂ ਸਮੇਤ ਪੁਲਿਸ ਗੁਰੂ ਘਰਾਂ ਅੰਦਰ ਲੈਜਾਣ ਅਤੇ ਸੰਗਤਾਂ ਨੂੰ ਗੁਰੂ ਘਰੋਂ ਧੱਕੇ ਮਾਰ ਕੇ ਬਾਹਰ ਕਰਨ ਦੀ ਕਰੜੀ ਨਿੰਦਾ ਕਰਦਿਆਂ ਸਰਕਾਰਾਂ ਦੀਆਂ ਅਜਿਹੀਆਂ ਸਿੱਖ ਵਿਰੋਧੀ ਕਾਰਵਾਈਆਂ ਦਾ ਕਰੜਾ ਵਿਰੋਧ ਕੀਤਾ। ਬੁਲਾਰਿਆਂ ਨੇ ਸਾਫ਼ ਤੌਰ 'ਤੇ ਆਖਿਆ ਕਿ ਇਸ ਮਾਮਲੇ 'ਤੇ ਸਾਰੇ ਮੈਂਬਰ ਇਕਜੁਟ ਹਨ ਅਤੇ ਹਰਿਆਣਾ ਕਮੇਟੀ ਵਿਰੁੱਧ ਕੀਤੀ ਜਾਣ ਵਾਲੀ ਅਗਲੀ ਕਾਰਵਾਈ ਵਿਚ ਸਹਿਯੋਗੀ ਰਹਿਣਗੇ। ਆਪਣੇ ਸੰਬੋਧਨ ਵਿਚ ਮੈਂਬਰਾਂ ਨੇ ਕਿਹਾ ਕਿ ਗੁਰੂ ਘਰਾਂ ਅੰਦਰ ਸਰਕਾਰੀ ਦਖ਼ਲਅੰਦਾਜ਼ੀ ਲਈ ਸਿੱਧੇ ਤੌਰ 'ਤੇ ਭਾਰਤੀ ਜਨਤਾ ਪਾਰਟੀ ਜ਼ੁੰਮੇਵਾਰ ਹੈ।

ਇਜਲਾਸ ਉਪਰੰਤ ਮੀਡੀਆ ਦੇ ਰੂਬਰੂ ਹੁੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਅੱਜ ਦੇ ਇਜਲਾਸ ਦੌਰਾਨ ਸਭ ਦੀ ਸਹਿਮਤੀ ਨਾਲ ਦੋ ਅਹਿਮ ਮਤੇ ਪਾਸ ਕੀਤੇ ਗਏ ਹਨ। ਉਨ੍ਹਾਂ ਦੱਸਿਆ ਕਿ ਇਕ ਮਤੇ ਵਿਚ ਭਾਰਤ ਸਰਕਾਰ ਨੂੰ ਅਪੀਲ ਕੀਤੀ ਗਈ ਹੈ ਕਿ ਹਰਿਆਣਾ ਗੁਰਦੁਆਰਾ ਐਕਟ ੨੦੧੪ ਰੱਦ ਕਰਕੇ ਉਥੋਂ ਦੇ ਗੁਰਦੁਆਰਿਆਂ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਨੂੰ ਵਾਪਸ ਦਿਵਾਉਣ ਲਈ ਸੰਸਦ ਅੰਦਰ ਕਾਰਵਾਈ ਕੀਤੀ ਜਾਵੇ, ਕਿਉਂਕਿ ਸਿੱਖ ਗੁਰਦੁਆਰਾ ਐਕਟ ੧੯੨੫ ਅੱਜ ਵੀ ਬਰਕਰਾਰ ਹੈ। ਇਸ ਐਕਟ ੧੯੨੫ ਅਨੁਸਾਰ ਹਰਿਆਣਾ ਅੰਦਰ ਸ਼੍ਰੋਮਣੀ ਕਮੇਟੀ ਦੇ ਚੁਣੇ ਹੋਏ ਮੈਂਬਰ ਕਾਰਜਸ਼ੀਲ ਹਨ ਅਤੇ ਗੁਰਦੁਆਰਾ ਸਾਹਿਬਾਨ ਵੀ ਸੂਚੀਬੱਧ ਹਨ। ਸੁਪਰੀਮ ਕੋਰਟ ਦੇ ਫੈਸਲੇ ਅਨੁਸਾਰ ਹਰਿਆਣਾ ਦੇ ਗੁਰਦੁਆਰਾ ਐਕਟ ੨੦੧੪ ਨੂੰ ਮਾਨਤਾ ਜ਼ਰੂਰ ਦਿੱਤੀ ਗਈ ਹੈ, ਪਰੰਤੂ ਸਰਕਾਰ ਦੀ ਨਾਮਜ਼ਦ ਐਡਹਾਕ ਕਮੇਟੀ ਨੇ ਬਿਨਾਂ ਕਿਸੇ ਅਧਿਕਾਰ ਦੇ ਸਰਕਾਰੀ ਤਾਕਤ ਦੀ ਦੁਰਵਰਤੋਂ ਕਰਦਿਆਂ ਗੈਰ ਕਾਨੂੰਨੀ ਤਰੀਕੇ ਨਾਲ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਇਤਿਹਾਸਕ ਅਤੇ ਨੋਟੀਫਾਇਡ ਗੁਰਦੁਆਰਿਆਂ ਦਾ ਪ੍ਰਬੰਧ ਧੱਕੇ ਨਾਲ ਪ੍ਰਾਪਤ ਕੀਤਾ। ਭਾਰਤ ਵਰਗੇ ਲੋਕਤੰਤਰੀ ਦੇਸ਼ ਅੰਦਰ ਸਰਕਾਰੀ ਪ੍ਰਸਾਸ਼ਨ ਅਤੇ ਸਰਕਾਰੀ ਮਸ਼ੀਨਰੀ ਦੀ ਦੁਰਵਰਤੋਂ ਕੀਤੀ ਗਈ, ਜਿਸ ਨੇ ਸਿੱਖ ਹਿਰਦਿਆਂ ਨੂੰ ਸੱਟ ਮਾਰੀ ਹੈ। ਸਰਕਾਰ ਦੀ ਇਹ ਕਾਰਵਾਈ ਸਿੱਖ ਗੁਰਦੁਆਰਾ ਐਕਟ ੧੯੨੫ ਦੀ ਸਿੱਧੀ ਤੌਹੀਨ ਹੈ। ਐਕਟ ੧੯੨੫ ਅਨੁਸਾਰ ਸ਼੍ਰੋਮਣੀ ਕਮੇਟੀ ਪੂਰਨ ਤੌਰ 'ਤੇ ਇਕ ਅਜ਼ਾਦ ਸੰਸਥਾ ਵਜੋਂ ਕੰਮ ਕਰਦੀ ਹੋਣ ਕਰਕੇ ਸਰਕਾਰ ਦੀਆਂ ਅੱਖਾਂ ਵਿਚ ਰੜਕਦੀ ਹੈ। ਇਸੇ ਕਰਕੇ ਸਰਕਾਰਾਂ ਵੱਲੋਂ ਸਮੇਂ ਸਮੇਂ 'ਤੇ ਇਸ ਨੂੰ ਢਾਹ ਲਗਾਉਣ ਦੀਆਂ ਕੋਸ਼ਿਸ਼ਾਂ ਕੀਤੀਆਂ ਜਾਂਦੀਆਂ ਹਨ। ਹਰਿਆਣਾ ਕਮੇਟੀ ਵੀ ਇਸੇ ਚਾਲ

ਦਾ ਹੀ ਇਕ ਹਿੱਸਾ ਹੈ। ਇਹ ਸਿੱਖ ਸ਼ਕਤੀ ਨੂੰ ਖੋਰਾ ਲਗਾਉਣ ਅਤੇ ਵੰਡਣ ਲਈ ਕਾਂਗਰਸ ਦੀ ਇਕ ਚਾਲ ਸੀ, ਜਿਸ ਵਿਚ ਅੱਜ ਭਾਰਤੀ ਜਨਤਾ ਪਾਰਟੀ ਵੀ ਸ਼ਾਮਲ ਹੋ ਚੁੱਕੀ ਹੈ। ਹਰਿਆਣਾ ਕਮੇਟੀ ਐਕਟ ਬਿਨਾਂ ਕੇਂਦਰ ਸਰਕਾਰ ਦੀ ਮਨਜ਼ੂਰੀ ਲਿਆ ਬਣਾਇਆ ਗਿਆ ਅਤੇ ਇਹ ਭਾਰਤੀ ਸੰਵਿਧਾਨ ਦੇ ਬਿਲਕੁਲ ਵਿਰੁੱਧ ਹੈ। ਸੰਵਿਧਾਨ ਦੇ ਆਰਟੀਕਲ ੨੪੬ ਸਡਿਊਲ ੭ ਦੇ ਲਿਸਟ ੧ ਵਿਚ ਕਾਨੂੰਨ ਬਣਾਉਣ ਦਾ ਅਧਿਕਾਰ ਕੇਵਲ ਭਾਰਤ ਸਰਕਾਰ ਪਾਸ ਹੈ, ਜਦਕਿ ਹਰਿਆਣਾ ਸਰਕਾਰ ਨੇ ਇਸ ਆਰਟੀਕਲ ਦੇ ਸਡਿਊਲ ਦੀ ਲਿਸਟ ੨ ਦੇ ਹਵਾਲੇ ਦੀ ਗਲਤ ਵਰਤੋਂ ਕਰਕੇ ਹਰਿਆਣਾ ਗੁਰਦੁਆਰਾ ਐਕਟ ਬਣਾਇਆ ਹੈ। ਇਹ ਸੰਵਿਧਾਨ ਦੇ ਬਿਲਕੁਲ ਵਿਰੁੱਧ ਹੈ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਇਜਲਾਸ ਵੱਲੋਂ ਪਾਸ ਕੀਤੇ ਦੂਸਰੇ ਮਤੇ ਵਿਚ ਘੱਟਗਿਣਤੀ ਕੌਮਾਂ ਨੂੰ ਦਬਾਉਣ ਲਈ ਸਰਕਾਰਾਂ ਦੀਆਂ ਚਾਲਾਂ ਦੀ ਆਲੋਚਨਾ ਕੀਤੀ ਗਈ ਹੈ। ਐਡਵੋਕੇਟ ਧਾਮੀ ਅਨੁਸਾਰ ਮਤੇ ਵਿਚ ਕਿਹਾ ਗਿਆ ਹੈ ਕਿ ਵੋਟ ਦੀ ਰਾਜਨੀਤੀ 'ਤੇ ਚੱਲਦਿਆਂ ਭਾਰਤ ਨੂੰ ਹਿੰਦੂ ਰਾਸ਼ਟਰ ਬਣਾਉਣ ਲਈ ਸਰਕਾਰ ਵੱਲੋਂ ਹਰ ਹੀਲਾ ਵਰਤਿਆ ਜਾ ਰਿਹਾ ਹੈ। ਇਸੇ ਤਹਿਤ ਹੀ ਭਾਜਪਾ ਆਪਣੇ ਮੋਹਰਿਆਂ ਰਾਹੀਂ ਗੁਰਦੁਆਰਾ ਸਾਹਿਬਾਨ ਦੇ ਪੰਥਕ ਪ੍ਰਬੰਧ ਨੂੰ ਤੋੜ ਕੇ ਆਪਣੇ ਅਨੁਸਾਰ ਚਲਾਉਣਾ ਚਾਹੁੰਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਇਸ ਮਤੇ ਰਾਹੀਂ ਸਰਕਾਰ ਨੂੰ ਸਖ਼ਤ ਤਾੜਨਾ ਕੀਤੀ ਗਈ ਹੈ ਕਿ ਘਟਗਿਣਤੀਆਂ ਦੇ ਧਾਰਮਿਕ ਮਾਮਲਿਆਂ ਵਿਚ ਦਖ਼ਲ ਬੰਦ ਕਰੇ।

ਹਰਿਆਣਾ ਗੁਰਦੁਆਰਾ ਕਮੇਟੀ ਦੇ ਮਾਮਲੇ 'ਤੇ ਇਜਲਾਸ ਦੌਰਾਨ ਬਣਾਈ ਗਈ ੬ ਮੈਂਬਰੀ ਕਮੇਟੀ ਬਾਰੇ ਐਡਵੋਕੇਟ ਧਾਮੀ ਨੇ ਦੱਸਿਆ ਕਿ ਇਸ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਅਤੇ ਡਾ. ਦਲਜੀਤ ਸਿੰਘ ਚੀਮਾ ਸ਼ਾਮਲ ਕੀਤੇ ਗਏ ਹਨ। ਉਨ੍ਹਾਂ ਦੱਸਿਆ ਕਿ ਇਹ ਕਮੇਟੀ ਤੁਰੰਤ ਕਾਰਜ ਸ਼ੁਰੂ ਕਰੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਜੇਕਰ ਲੋੜ ਪਈ ਤਾਂ ਇਸ ਵਿਸ਼ੇ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਅੰਤਰਰਾਸ਼ਟਰੀ ਸਿੱਖ ਸੰਮੇਲਨ ਵੀ ਬੁਲਾਇਆ ਜਾਵੇਗਾ।

## ਹਰਿਆਣੇ ਦੇ ਗੁਰਦੁਆਰਿਆਂ ਦਾ ਪ੍ਰਬੰਧ ਪੁਲਿਸ ਜਰੀਏ ਜਬਰੀ ਲੈਣਾ ਬਿਲਕੁਲ ਗਲਤ- ਗਿਆਨੀ ਹਰਪ੍ਰੀਤ ਸਿੰਘ

ਸ਼੍ਰੋਮਣੀ ਕਮੇਟੀ ਵੱਲੋਂ ਸੱਦੇ ਗਏ ਉਚੇਚੇ ਇਜਲਾਸ ਦੌਰਾਨ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਹਰਿਆਣਾ ਸਰਕਾਰ ਦੀ ਨਾਮਜ਼ਦ ਐਡਹਾਕ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ ਦਾ ਪੁਲਿਸ ਜਰੀਏ ਪ੍ਰਬੰਧ ਹਥਿਆਉਣਾ ਇਕ ਵੱਡੀ ਗਲਤੀ ਹੈ, ਜੋ ਉਨ੍ਹਾਂ ਨੂੰ ਮੰਨ ਲੈਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਨੂੰ ਸਵੈ-ਚਿੰਤਨ ਕਰਨਾ ਚਾਹੀਦਾ ਹੈ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਹੁਣ ਵੀ ਜਿਉਂ ਦਾ ਤਿਉਂ ਖੜ੍ਹਾ ਹੈ ਅਤੇ ਸੁਪਰੀਮ ਕੋਰਟ ਆਪਣੇ ਫੈਸਲੇ ਵਿਚ ਇਸ ਨੂੰ ਬਿਲਕੁਲ ਨਹੀਂ ਛੇੜਿਆ ਹੈ। ਉਨ੍ਹਾਂ ਆਖਿਆ ਕਿ ਹਰਿਆਣਾ ਦੇ ਗੁਰਦੁਆਰਾ ਪ੍ਰਬੰਧਾਂ ਦੇ ਮਾਮਲੇ 'ਤੇ ਸ਼੍ਰੋਮਣੀ ਕਮੇਟੀ ਨਾਲ ਗੱਲ ਕਰਨੀ ਚਾਹੀਦੀ ਸੀ ਅਤੇ ਜੇਕਰ ਸੁਣਵਾਈ ਨਾ ਹੁੰਦੀ ਤਾਂ ਕੋਰਟ ਪਾਸ ਪਹੁੰਚ ਕਰਨੀ ਚਾਹੀਦੀ ਸੀ। ਗੁਰੂ ਮਰਯਾਦਾ ਵਿਰੁੱਧ ਸਰਕਾਰੀ ਤਰੀਕੇ ਨਾਲ ਪ੍ਰਬੰਧ ਲੈਣਾ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾਵਾਂ ਕੌਮ ਦਾ ਮਾਣ ਹਨ ਅਤੇ ਇਨ੍ਹਾਂ ਦੀ ਮਜ਼ਬੂਤੀ ਬਹੁਤ ਜ਼ਰੂਰੀ ਹੈ। ਸ਼੍ਰੋਮਣੀ ਕਮੇਟੀ ਕੌਮ ਦਾ ਹਾਸਲ ਹੈ ਇਹ ਕੌਮ ਦੀ ਰੀੜ ਦੀ ਹੱਡੀ ਹੈ। ਬਾਕੀ ਸੰਸਥਾਵਾਂ ਵੀ ਕੌਮ ਦਾ ਅਹਿਮ ਅੰਗ ਹਨ। ਸ਼੍ਰੋਮਣੀ ਕਮੇਟੀ ਨੂੰ ਤੋੜਨਾ ਮੰਦਭਾਗਾ ਹੈ। ਸਿੱਖ ਪੰਥ ਨੂੰ ਚਾਹੀਦਾ ਹੈ ਕਿ ਸ਼੍ਰੋਮਣੀ ਕਮੇਟੀ ਨੂੰ ਮਜ਼ਬੂਤ

ਬਣਾਈ ਰੱਖਣ ਲਈ ਅੱਗੇ ਆਉਣ, ਕਿਉਂਕਿ ਇਸ ਦੀ ਮਜ਼ਬੂਤੀ ਨਾਲ ਹੀ ਪੰਥ ਮਜ਼ਬੂਤ ਰਹੇਗਾ।

ਇਜਲਾਸ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਬੀਬੀ ਕਿਰਨਜੋਤ ਕੌਰ, ਸ. ਜਸਵੰਤ ਸਿੰਘ ਪੁੜੈਣ, ਸ. ਮਹਿੰਦਰ ਸਿੰਘ ਹੁਸੈਨਪੁਰ, ਬਾਬਾ ਗੁਰਪ੍ਰੀਤ ਸਿੰਘ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਬਲਵਿੰਦਰ ਸਿੰਘ ਬੈਂਸ, ਸ. ਕਰਨੈਲ ਸਿੰਘ ਪੰਜੋਲੀ, ਸ. ਸਰਵਨ ਸਿੰਘ ਕੁਲਾਰ ਅਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸੰਬੋਧਨ ਕੀਤਾ। ਇਜਲਾਸ 'ਚ ਪੁੱਜੇ ਸਿੰਘ ਸਾਹਿਬਾਨ ਅਤੇ ਮੈਂਬਰਾਂ ਦਾ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਧੰਨਵਾਦ ਕੀਤਾ।

**ਇਜਲਾਸ 'ਚ ਹਾਜ਼ਰ ਰਹੀਆਂ ਸ਼ਖ਼ਸੀਅਤਾਂ**

ਇਜਲਾਸ ਦੌਰਾਨ ਹਾਜ਼ਰ ਸ਼ਖ਼ਸੀਅਤਾਂ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਕੰਗ, ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਮਲਕੀਤ ਸਿੰਘ ਚੰਗਾਲ, ਬਾਬਾ ਗੁਰਪ੍ਰੀਤ ਸਿੰਘ, ਮੈਂਬਰ ਬੀਬੀ ਮਨਜੀਤ ਕੌਰ ਕੰਧੋਲਾ, ਬੀਬੀ ਅਮਰਜੀਤ ਕੌਰ, ਬੀਬੀ ਕਿਰਨਵੀਰ ਕੌਰ, ਸ. ਨਵਤੇਜ ਸਿੰਘ ਕਾਉਣੀ, ਸ. ਕੌਰ ਸਿੰਘ ਬਹਾਵਵਾਲਾ, ਸ. ਦਰਸ਼ਨ ਸਿੰਘ ਬਰਾੜ, ਸ. ਪ੍ਰੀਤਮ ਸਿੰਘ ਮਨਸੀਹਾਂ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਗੁਰਮੀਤ ਸਿੰਘ ਬੂਹ, ਬੀਬੀ ਨਰਿੰਦਰ ਕੌਰ, ਸ. ਸੁਖਹਰਪ੍ਰੀਤ ਸਿੰਘ ਰੋਡੇ, ਬੀਬੀ ਗੁਰਿੰਦਰ ਕੌਰ, ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਜੋਗਿੰਦਰ ਕੌਰ ਰਠੌਰ, ਸ. ਸੁਰਜੀਤ ਸਿੰਘ ਰਾਏਪੁਰ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਪਰਮਜੀਤ ਕੌਰ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਬੀਬੀ ਜਸਪਾਲ ਕੌਰ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਦੇਵ ਸਿੰਘ ਰੋਗਲਾ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਕੁਲਦੀਪ ਸਿੰਘ ਨੱਸੂਪੁਰ, ਬੀਬੀ ਹਰਦੀਪ ਕੌਰ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਸਮੇਲ ਸਿੰਘ ਲਾਛੜੂ, ਸ. ਰਵਿੰਦਰ ਸਿੰਘ ਖਾਲਸਾ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਗਜੀਤ ਸਿੰਘ ਤਲਵੰਡੀ, ਸ. ਜਸਵੰਤ ਸਿੰਘ ਪੁੜੈਣ, ਸ. ਕੇਵਲ ਸਿੰਘ ਬਾਦਲ, ਸ. ਬਲਵਿੰਦਰ ਸਿੰਘ ਬੈਂਸ, ਸ. ਸਰਬੰਸ ਸਿੰਘ ਮਾਣਕੀ, ਬੀਬੀ ਹਰਜਿੰਦਰ ਕੌਰ, ਸ. ਮਹਿੰਦਰ ਸਿੰਘ ਹੁਸੈਨਪੁਰਾ, ਸ. ਗੁਰਬਖ਼ਸ ਸਿੰਘ ਖਾਲਸਾ, ਸ. ਬਲਦੇਵ ਸਿੰਘ ਕਲਿਆਣ, ਬੀਬੀ ਦਵਿੰਦਰ ਕੌਰ ਕਾਲੜਾ, ਸ. ਰਣਜੀਤ ਸਿੰਘ ਕਾਹਲੋਂ, ਬੀਬੀ ਗੁਰਪ੍ਰੀਤ ਕੌਰ ਭੁੰਗਾ ਲੰਬਾਣਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਭਾਈ ਮਨਜੀਤ ਸਿੰਘ, ਸ. ਅਮਰਜੀਤ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਰਾਜਿੰਦਰ ਸਿੰਘ ਮਹਿਤਾ, ਬੀਬੀ ਕਿਰਨਜੋਤ ਕੌਰ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਬੀਬੀ ਬਲਵਿੰਦਰ ਕੌਰ ਲੋਪੋਕੇ, ਸ. ਅਮਰੀਕ ਸਿੰਘ ਵਿਛੋਆ, ਬੀਬੀ ਸਰਵਨ ਕੌਰ ਤੇੜਾ, ਬੀਬੀ ਜੋਗਿੰਦਰ ਕੌਰ, ਬੀਬੀ ਜਸਵੀਰ ਕੌਰ ਜੱਫਰਵਾਲ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਪਰਮਜੀਤ ਕੌਰ ਲਾਂਡਰਾਂ ਸ. ਕਰਨੈਲ ਸਿੰਘ ਪੰਜੋਲੀ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਕੰਗ, ਸ. ਸੁਖਵਰਸ਼ ਸਿੰਘ ਪੰਨੂ, ਸ. ਤੇਜਿੰਦਰਪਾਲ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ

ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਸਿਮਰਜੀਤ ਸਿੰਘ ਕੰਗ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਮੀਡੀਆ ਇੰਚਾਰਜ ਸ. ਹਰਭਜਨ ਸਿੰਘ ਵਕਤਾ, ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।੩ ਮਾਰਚ

# ਸ਼੍ਰੋਮਣੀ ਕਮੇਟੀ ਹਰ ਸਾਲ 25 ਗੁਰਸਿੱਖ ਵਿਦਿਆਰਥੀਆਂ ਨੂੰ ਮੁਕਾਬਲਾ ਪ੍ਰੀਖਿਆਵਾਂ ਲਈ ਕਰੇਗੀ ਤਿਆਰ –ਐਡਵੋਕੇਟ ਧਾਮੀ

## 28 ਮਾਰਚ ਨੂੰ ਤੇਜਾ ਸਿੰਘ ਸਮੁੰਦਰੀ ਹਾਲ 'ਚ ਹੋਵੇਗਾ ਬਜਟ ਇਜਲਾਸ

## ਗੁਰਦੁਆਰਾ ਗੁਰੂ ਡਾਂਗਮਾਰ ਤੇ ਹੋਰ ਸਿੱਖ ਮਸਲਿਆਂ 'ਚ ਸਰਕਾਰੀ ਦਖ਼ਲਅੰਦਾਜ਼ੀ ਦੀ ਕੀਤੀ ਨਿਖੇਧੀ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਵੱਲੋਂ ਕਈ ਫੈਸਲਿਆਂ 'ਤੇ ਮੋਹਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਸਿੱਖ ਨੌਜੁਆਨ ਵਿਦਿਆਰਥੀਆਂ ਨੂੰ ਆਈਏਐਸ, ਆਈਪੀਐਸ ਅਤੇ ਪੀਸੀਐਸ ਦੀਆਂ ਮੁਕਾਬਲਾ ਪ੍ਰੀਖਿਆਵਾਂ ਲਈ ਤਿਆਰ ਕਰਨ ਵਾਸਤੇ ਚੰਡੀਗੜ੍ਹ ਵਿਖੇ ਨਿਸ਼ਚੈ ਅਕੈਡਮੀ ਖੋਲ੍ਹੀ ਗਈ ਹੈ, ਜਿਸ ਦਾ ਚੰਡੀਗੜ੍ਹ ਦੇ ਇਕ ਇੰਸਟੀਚਿਊਟ ਨਾਲ ਸਮਝੌਤਾ ਸਹੀਬੱਧ ਕੀਤਾ ਗਿਆ ਹੈ। ਇਸ ਤਹਿਤ ਹਰ ਸਾਲ ੨੫ ਗੁਰਸਿੱਖ ਬੱਚਿਆਂ ਦਾ ਖਰਚਾ ਸ਼੍ਰੋਮਣੀ ਕਮੇਟੀ ਵੱਲੋਂ ਕੀਤਾ ਜਾਇਆ ਕਰੇਗਾ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਥੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਗੱਲਬਾਤ ਕਰਦਿਆਂ ਕੀਤਾ। ਉਨ੍ਹਾਂ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ੨੫ ਗੁਰਸਿੱਖ ਬੱਚਿਆਂ ਨੂੰ ਮੁਕਾਬਲਾ ਪ੍ਰੀਖਿਆਵਾਂ ਲਈ ਉਕਤ ਅਕੈਡਮੀ ਅੰਦਰ ਮੈਰਿਟ ਅਨੁਸਾਰ ਤਿਆਰੀ ਕਰਵਾਉਣ ਨੂੰ ਪ੍ਰਵਾਨਗੀ ਦਿੱਤੀ ਹੈ। ਇਹ ਕਾਰਜ ਇਸੇ ੧ ਅਪ੍ਰੈਲ ਤੋਂ ਸ਼ੁਰੂ ਕੀਤਾ ਜਾਵੇਗਾ ਅਤੇ ਹਰ ਸਾਲ ਜਾਰੀ ਰਹੇਗਾ। ਉਨ੍ਹਾਂ ਦੱਸਿਆ ਕਿ ਇਸ ਵਾਰ ੨੫ ਬੱਚਿਆਂ ਤੋਂ ਇਲਾਵਾ ੧੦ ਹੋਰ ਬੱਚਿਆਂ ਦਾ ਯੂਨਾਈਟਡ ਸਿੰਘ ਸਭਾ ਫਾਊਂਡੇਸ਼ਨ ਦੇ ਆਗੂ ਭਾਈ ਰਾਮ ਸਿੰਘ ਵੱਲੋਂ ਖਰਚਾ ਚੁੱਕਣ ਦੀ ਸਹਿਮਤੀ ਦਿੱਤੀ ਗਈ ਹੈ, ਜਿਸ ਅਨੁਸਾਰ ਪਹਿਲੇ ਸਾਲ ੩੫ ਗੁਰਸਿੱਖ ਬੱਚੇ ਮੁਕਾਬਲਾ ਪ੍ਰੀਖਿਆਵਾਂ ਦੀ ਤਿਆਰੀ ਕਰ ਸਕਣਗੇ। ਉਨ੍ਹਾਂ ਦੱਸਿਆ ਕਿ ਇਸ ਦਾ ਮੰਤਵ ਗੁਰਸਿੱਖ ਬੱਚਿਆਂ ਨੂੰ ਉੱਚ ਅਹੁਦਿਆਂ 'ਤੇ ਪਹੁੰਚਾਉਣਾ ਹੈ।

ਐਡਵੋਕੇਟ ਧਾਮੀ ਨੇ ਅੰਤ੍ਰਿੰਗ ਕਮੇਟੀ ਦੇ ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਇਸ ਵਾਰ ਸ਼੍ਰੋਮਣੀ ਕਮੇਟੀ ਦਾ ਬਜਟ ਇਜਲਾਸ ੨੮ ਮਾਰਚ ਨੂੰ ਸੱਦਣ ਦਾ ਫੈਸਲਾ ਹੋਇਆ ਹੈ। ਬਜਟ ਇਜਲਾਸ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਦੁਪਹਿਰ ੧ ਵਜੇ ਹੋਵੇਗਾ। ਇਸ ਦੌਰਾਨ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟ, ਟਰੱਸਟ, ਜਨਰਲ ਬੋਰਡ ਫੰਡ, ਗੁਰਦੁਆਰਾ ਸਾਹਿਬਾਨ, ਪ੍ਰੈੱਸਾਂ ਅਤੇ ਵਿਦਿਅਕ ਅਦਾਰਿਆਂ ਆਦਿ ਦਾ ਬਜਟ ਪੇਸ਼ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਬਜਟ ਸਬੰਧੀ ਬਣਾਈ ਗਈ ਸਬ-ਕਮੇਟੀ ਨੇ ਆਪਣੀਆਂ ਸਿਫਾਰਸ਼ਾਂ ਦੇ ਦਿੱਤੀਆਂ ਹਨ, ਜਿਸ ਅਨੁਸਾਰ ਬਜਟ ਤਰਜੀਹਾਂ ਨਿਰਧਾਰਤ ਕੀਤੀਆਂ ਜਾਣਗੀਆਂ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਸਰਕਾਰਾਂ ਵੱਲੋਂ ਸਿੱਖ ਮਸਲਿਆਂ ਵਿਚ

ਸਿੱਧੀ ਅਸਿੱਧੀ ਦਖ਼ਲਅੰਦਾਜ਼ੀ ਦਾ ਵੀ ਗੰਭੀਰ ਨੋਟਿਸ ਲਿਆ ਹੈ। ਉਨ੍ਹਾਂ ਕਿਹਾ ਕਿ ਸਰਕਾਰ ਦੇ ਮੰਤਰੀ ਸਿੱਖ ਮਾਮਲਿਆਂ ਨੂੰ ਗਲਤ ਰੰਗਤ ਦੇ ਰਹੇ ਹਨ। ਹਾਲ ਹੀ ਵਿਚ ਕੇਂਦਰੀ ਵਿੱਤ ਮੰਤਰੀ ਨਿਰਮਲਾ ਸੀਥਾਰਮਨ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪਾਵਨ ਅਸਥਾਨ ਗੁਰਦੁਆਰਾ ਗੁਰੂ ਡਾਂਗਮਾਰ ਸਿਕਮ ਦੇ ਇਤਿਹਾਸ ਨੂੰ ਰੱਦ ਕਰਕੇ ਸਿੱਖ ਭਾਵਨਾਵਾਂ ਨੂੰ ਸੱਟ ਮਾਰੀ ਹੈ। ਉਨ੍ਹਾਂ ਕਿਹਾ ਕਿ ਇਸ ਗੁਰਦੁਆਰਾ ਸਾਹਿਬ ਦਾ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਿੱਧਾ ਸਬੰਧ ਹੈ ਅਤੇ ਇਥੇ ਗੁਰੂ ਸਾਹਿਬ ੧੫੧੫-੧੬ ਦੌਰਾਨ ਤੀਜੀ ਉਦਾਸੀ ਵੇਲੇ ਪਹੁੰਚੇ ਸਨ। ਇਸ ਦਾ ਕੇਸ ਸ਼੍ਰੋਮਣੀ ਕਮੇਟੀ ਵੱਲੋਂ ਸਿਕਮ ਹਾਈਕੋਰਟ ਵਿਚ ਲੜਿਆ ਜਾ ਰਿਹਾ ਹੈ, ਪਰ ਇਸ ਦੇ ਚੱਲਦਿਆਂ ਕੇਂਦਰੀ ਮੰਤਰੀ ਨੇ ਇਕਤਰਫਾ ਬਿਆਨ ਦੇ ਕੇ ਆਪਣੇ ਸੰਵਿਧਾਨਕ ਅਹੁਦੇ ਦੀ ਮਰਯਾਦਾ ਨੂੰ ਉਲੰਘਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਏਨਾ ਹੀ ਨਹੀਂ ਸਰਕਾਰਾਂ ਸਿੱਖ ਮਾਮਲਿਆਂ ਨੂੰ ਜਾਣਬੁਝ ਕੇ ਉਲਝਾ ਰਹੀਆਂ ਹਨ। ਤਖ਼ਤ ਸ੍ਰੀ ਪਟਨਾ ਸਾਹਿਬ, ਤਖ਼ਤ ਸ੍ਰੀ ਹਜ਼ੂਰ ਸਾਹਿਬ ਦੇ ਪ੍ਰਬੰਧਾਂ, ਦਿੱਲੀ ਕਮੇਟੀ ਅਤੇ ਹੁਣ ਹਰਿਆਣਾ ਕਮੇਟੀ ਮਾਮਲੇ ਵਿਚ ਸਰਕਾਰਾਂ ਨੇ ਜਾਣਬੁਝ ਕੇ ਦਖ਼ਲ ਦਿੱਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਅਜਿਹੀ ਸਰਕਾਰੀ ਦਖ਼ਲਅੰਦਾਜ਼ੀ ਵਿਰੁੱਧ ਚੁੱਪ ਨਹੀਂ ਬੈਠੇਗੀ ਅਤੇ ਸੰਘਰਸ਼ ਨੂੰ ਤਿੱਖਾ ਕੀਤਾ ਜਾਵੇਗਾ। ਇਸ ਸੰਜੀਦਾ ਮਾਮਲੇ 'ਤੇ ਪੂਰੇ ਭਾਰਤ ਅੰਦਰ ਘਟਗਿਣਤੀਆਂ ਨਾਲ ਸਬੰਧਤ ਅਤੇ ਮਨੁੱਖੀ ਹੱਕਾਂ ਦੀ ਤਰਜਮਾਨੀ ਕਰਨ ਵਾਲੀਆਂ ਪਾਰਟੀਆਂ ਨਾਲ ਰਾਬਤਾ ਕਰਕੇ ਇਕ ਲਹਿਰ ਸਿਰਜੀ ਜਾਵੇਗੀ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਤਰਸੇਮ ਸਿੰਘ ਗਿੱਲ, ਐਕਸੀਅਨ ਸ. ਪਰਮਜੀਤ ਸਿੰਘ ਤੇ ਸ. ਜਤਿੰਦਰਪਾਲ ਸਿੰਘ ਹਾਜ਼ਰ ਸਨ। ੪ ਮਾਰਚ

■

ਹਿਸਾਬ-ਕਿਤਾਬ

ੴ ਵਾਹਿਗੁਰੂ ਜੀ ਕੀ ਫ਼ਤਹ॥

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਜਨਵਰੀ ੨੦੨੩

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੪੭ | 0.00 | ੭੯੩੭੩੦੦੭.00 |
| ੨ | ਧਾਰਮਿਕ ਫੰਡ ੮੭ | ੯੫ | 0.00 | ੧੦੪੯੫੨੨.00 |
| ੩ | ਪ੍ਰਚਾਰ ਸਹਾਇਤਾ | ੧੨੫ | 0.00 | ੩੫੪੪੦੫.00 |
| ੪ | ਸੂਦ ਬੈਂਕਾਂ | ੧੫੨ | 0.00 | ੨੯੧੮੩੫.00 |
| ੫ | ਧਾਰਮਿਕ ਪ੍ਰੀਖਿਆ ਵਜੀਫੇ,ਪੱਤਰ ਵਿਹਾਰ ਕੋਰਸ ਅਤੇ ਖੋਜ ਕੇਦਰ | ੧੭੬ | ੬੫੯੨੧੦.00 | 0.00 |
| ੬ | ਧਾਰਮਿਕ ਵਿਦਿਆ | ੨੧੬ | ੩੪੨੨੬੨.00 | 0.00 |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੩੭ | ੨੦੧੮੭੮੪.00 | ੬੫੮੫੦.00 |
| ੮ | ਗੁਰਮਤਿ ਗਿਆਨ ਹਿੰਦੀ | ੨੬੬ | ੪੬੭੬੦੪.00 | ੪੪੩੦.00 |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੨ | ੨੧੭੨੩੯੫.00 | 0.00 |
| ੧੦ | ਕਿਰਾਇਆ ਕਮਰੇ ਸ੍ਰੀ ਗੁਰੂ ਰਾਮਦਾਸ ਨਿਵਾਸ, ਕੁਰੂਕਸ਼ੇਤਰ | ੨੯੩ | 0.00 | ੬੨੯੭੨.00 |
| ੧੧ | ਕਿਰਾ: ਦੁਕਾਨਾਂ ਤੇ ਫਲੈਟਸ ਸਿੱਖ ਮਿਸ਼ਨ ਹਰਿਆਣਾ | ੩੦੦ | 0.00 | ੮੫੧੦੦.00 |
| ੧੨ | ਕਿਰਾ: ਦੁਕਾਨਾ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੦੯ | 0.00 | ੩੯੮੪੮.00 |
| ੧੩ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੧੮ | ੧੮੬੪੭੨੬.00 | 0.00 |
| ੧੪ | ਸਟੇਸ਼ਨਰੀ ਛਪਾਈ | ੩੩੮ | ੧੨੨੮੫.00 | 0.00 |
| ੧੫ | ਤਨਖਾਹ ਸਟਾਫ ਦਫਤਰ | ੩੪੩ | ੪੩੨੬੩੬੫.00 | 0.00 |
| ੧੬ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੪੯ | ੬੩੦੦੩੩.00 | 0.00 |
| ੧੭ | ਤਨਖਾਹ ਤੇ ਸਫਰ ਖਰਚ ਅਲਾਊਂਸ ਡਰਾਈਵਰਜ਼ | ੩੫੭ | ੮੭੨੦੨੨.00 | 0.00 |
| ੧੮ | ਤਨਖਾਹ ਧਾਰਮਿਕ ਟੀਚਰ | ੩੬੫ | ੧੧੩੨੭੦੧.00 | 0.00 |
| ੧੯ | ਡਾਕ ਤੇ ਤਾਰ ਖਰਚ | ੩੭੧ | ੭੬੪੨.00 | 0.00 |
| ੨੦ | ਫਿਲਮਾਂ ਰਾਹੀਂ ਪ੍ਰਚਾਰ (ਤਨਖਾਹ ਫਿਲਮ ਉਪਰੇ:, ਮੁੰਰ: ਤੇ ਸ:ਖ: ਆਦਿ) | ੩੮੮ | ੨੫੦੧੬੦.00 | 0.00 |
| ੨੧ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੧੮ | ੫੯੬੩੭੭.00 | ੪੦੬੩.00 |
| ੨੨ | ਟੈਲੀਫੋਨ | ੪੩੩ | ੬੦੭੨.00 | 0.00 |
| ੨੩ | ਮੁਰੰਮਤ ਸਾਮਾਨ ਦਫਤਰ | ੪੪੫ | ੧੪੮੦.00 | 0.00 |
| ੨੪ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੫੩ | ੬੭੫੦.00 | 0.00 |
| ੨੫ | ਐਂਟਰਟੇਨਮੈਂਟ (ਆਉ ਭਗਤ) | ੪੫੯ | ੧੩੨੧੩.00 | 0.00 |
| ੨੬ | ਵਰਦੀਆਂ ਮੁਲਾਜ਼ਮਾਂ | ੪੭੧ | ੬੫੨੧੧੯.00 | 0.00 |
| ੨੭ | ਸਫਰ ਖਰਚ ਮੈਂਬਰ ਸਾਹਿਬਾਨ | ੪੭੬ | ੫੨੩੨੧.00 | 0.00 |

| | | | | |
|---|---|---|---|---|
| ੨੮ | ਸਫਰ ਖਰਚ ਮੁਲਾਜ਼ਮਾਂ | ੪੮੯ | ੪੦੪੮੨.੦੦ | ੦.੦੦ |
| ੨੯ | ਫੁੱਟਕਲ ਦਫਤਰ ਤੇ ਰੋਸ਼ਨੀ | ੫੦੭ | ੧੧੨੩੯.੦੦ | ੦.੦੦ |
| ੩੦ | ਬੀਮਾ ਗੱਡੀਆਂ ਤੇ ਕੈਸ਼ | ੫੧੫ | ੪੬੯੨੧.੦੦ | ੦.੦੦ |
| ੩੧ | ਬੀਮਾਂ ਪੇਸ਼ਗੀ ਮੁਲਾਜ਼ਮਾਂ ਐਕਸੀਡੈਂਟਲ | ੫੨੯ | ੨੮੪.੦੦ | ੧੬੨੯੬.੦੦ |
| ੩੨ | ਬੀਮਾਂ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੪੪ | ੩੧੫੯੫.੦੦ | ੩੭੩੪੭੮੫.੦੦ |
| ੩੩ | ਸ਼ਤਾਬਦੀਆਂ ਸਮਾਰੋਹ | ੫੮੨ | ੯੧੧੮੦੯.੦੦ | ੦.੦੦ |
| ੩੪ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੌਹੜ | ੬੩੪ | ੯੬੨੪੮੯.੦੦ | ੨੪੮੯੩.੦੦ |
| ੩੫ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੫੧ | ੩੧੦੭੯੭.੦੦ | ੬੭੭.੦੦ |
| ੩੬ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੬੬੧ | ੩੫੬੫੯੨.੦੦ | ੧੫੩੭੭.੦੦ |
| ੩੭ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੬੭੨ | ੨੩੫੧੦੬.੦੦ | ੧੭੮੬.੦੦ |
| ੩੮ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੬੮੨ | ੩੧੨੫੬੦.੦੦ | ੯੨੭.੦੦ |
| ੩੯ | ਸਬ ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੬੯੦ | ੧੩੧੧੯੮੪.੦੦ | ੦.੦੦ |
| ੪੦ | ਸਬ ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੬੯੮ | ੨੮੬੮੭੪੪.੦੦ | ੦.੦੦ |
| ੪੧ | ਗੁਰ:ਸੰਗੀਤ ਵਿਦਿਆਲੇ(ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾ ਮੱਲ੍ਹਾ ਛਾਪਾ ਸੰਗਰੂਰ) ਤਨ:,ਸ:ਖ: ਤੇ ਫੁਟ: ਆਦਿ | ੭੦੭ | ੬੧੮੩੬੨.੦੦ | ੦.੦੦ |
| ੪੨ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ, ਸਫਰ ਖਰਚ ਤੇ ਫੁੱਟਕਲ ਆਦਿ | ੭੨੬ | ੮੦੦੫੬੪.੦੦ | ੦.੦੦ |
| ੪੩ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੭੪੧ | ੧੩੮੩੨੪.੦੦ | ੦.੦੦ |
| ੪੪ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ, (ਤਨਖਾਹਾਂ, ਆਨਰੇਰੀਅਮ ਤੇ ਫੁੱਟਕਲ ਆਦਿ) | ੭੫੪ | ੯੪੬੦੮੪.੦੦ | ੨੬੯੩੦.੦੦ |
| ੪੫ | ਤਨਖਾਹ ਭਾਈ ਨਗਾਹੀਆ ਜੀ ਪਬ: ਸਕੂਲ ਫਾਰ ਡੈਫ, ਆਲਮਗੀਰ, ਲੁਧਿਆਣਾ | ੭੮੧ | ੧੫੫੩੬੮.੦੦ | ੦.੦੦ |
| ੪੬ | ਤਨਖਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੭੯੪ | ੪੭੬੪੨੦੦.੦੦ | ੧੪੧੩੮੨.੦੦ |
| ੪੭ | ਸਫਰ ਖਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੦੪ | ੨੭੪੧੨੬.੦੦ | ੦.੦੦ |
| ੪੮ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੪੨ | ੭੭੦੩੭੦.੦੦ | ੦.੦੦ |
| ੪੯ | ਤਨਖਾਹ ਤੇ ਸਫਰ ਖਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੮੫੭ | ੬੨੭੮੨੬.੦੦ | ੧੩੪੭੪.੦੦ |
| ੫੦ | ਫੁੱਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੮੬੩ | ੬੫੮੭੦.੦੦ | ੦.੦੦ |

| | | | | |
|---|---|---|---|---|
| ੫੧ | ਖਰਚ ਗੱਡੀਆ ਹਰਿਆਣਾ ਸਿੱਖ ਮਿਸ਼ਨ | ੮੬੯ | ੫੩੦੩੯.੦੦ | ੦.੦੦ |
| ੫੨ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੮੭੮ | ੯੯੯੭੨.੦੦ | ੦.੦੦ |
| ੫੩ | ਮੁਰੰਮਤ ਇਮਾਰਤ ਹਰਿਆਣਾ ਸਿੱਖ ਮਿਸ਼ਨ | ੮੮੫ | ੧੬੦੫੬੨.੦੦ | ੦.੦੦ |
| ੫੪ | ਗੁਰ: ਵਿਦਿਆਲਾ ਸ਼ੇਖੂਪੁਰਾ ਮੰਚੂਰੀ, ਕਰਨਾਲ ਤਨ:, ਵਜੀ:, ਸ:ਖਰਚ ਤੇ ਫੁਟ: | ੮੯੧ | ੨੨੭੮੦੩.੦੦ | ੧੪੧੪.੦੦ |
| ੫੫ | ਤਨਖਾਹ ਤੇ ਸਫ਼ਰ ਖਰਚ ਸਟਾਫ਼ (ਰੋਸ਼ਨੀ, ਬਿੱਲ ਅਤੇ ਫੁੱਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ ਗੁ: ਪਲਾਹ ਸਾਹਿਬ (ਊਨਾ) | ੯੦੦ | ੨੧੩੦੦੩.੦੦ | ੦.੦੦ |
| ੫੬ | ਤਨਖਾਹ ਤੇ ਸਫ਼ਰ ਖਰਚ ਸਟਾਫ਼ (ਰੋਸ਼ਨੀ, ਬਿੱਲ ਅਤੇ ਫੁੱਟਕਲ ਆਦਿ) ਰਾਜਿਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੦੭ | ੧੨੮੯੦੪.੦੦ | ੦.੦੦ |
| ੫੭ | ਤਨ:, ਸਫਰ ਖਰਚ ਸਟਾਫ਼ (ਹਾਪੜ) ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੯੨੧ | ੧੯੪੬੪੩੪.੦੦ | ੫੦੦੦.੦੦ |
| ੫੮ | ਦੀਵਾਨ,ਮੇਲੇ,ਕੈਂਪਸ,ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖਰਚ ਗੱਡੀਆਂ ਯੂ.ਪੀ. ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੨੮ | ੨੪੦੭੦੩.੦੦ | ੦.੦੦ |
| ੫੯ | ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਾਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੪੩ | ੨੮੩੭੧.੦੦ | ੩੧੫੩.੦੦ |
| ੬੦ | ਫੁੱਟਕਲ ਦਫ਼ਤਰ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੫੧ | ੧੦੫੦੩.੦੦ | ੦.੦੦ |
| ੬੧ | ਸ੍ਰੀ ਗੁਰੂ ਰਾਮ ਦਾਸ ਜੀ ਗੁਰਮਤਿ ਵਿਦਿਆਲਾ, ਸ਼ਾਹਜਹਾਨਪੁਰ ਯੂ.ਪੀ. | ੯੬੨ | ੨੩੧੦੪੭.੦੦ | ੦.੦੦ |
| ੬੨ | ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ.ਪੀ. | ੯੬੯ | ੯੮੬੮੫.੦੦ | ੦.੦੦ |
| ੬੩ | ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜਮੁਕਤੇਸਰ,ਅਲੀਗੜ੍ਹ ਯੂ.ਪੀ. | ੯੭੮ | ੧੭੫੬੯.੦੦ | ੦.੦੦ |
| ੬੪ | ਦੀਵਾਨ, ਮੇਲੇ, ਕੈਂਪਸ ਸਿੱਖ ਮਿਸ਼ਨ ਦਿੱਲੀ | ੯੯੮ | ੨੫੨੪੪੩.੦੦ | ੦.੦੦ |
| ੬੫ | ਸੰਗੀਤ ਵਿਦਿਆਲਾ,ਬਗੜੀ ਗਜਰੌਲਾ, ਯੂ.ਪੀ. | ੧੦੦੨ | ੪੯੧੫.੦੦ | ੦.੦੦ |
| ੬੬ | ਗੁ: ਭਗਤ ਕਬੀਰ ਜੀ ਮਗਹਰ ਗੋਰਖਪੁਰ ਯੂ.ਪੀ. | ੧੦੧੧ | ੬੯੬੫੭.੦੦ | ੦.੦੦ |
| ੬੭ | ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿੱਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ (ਬਿੱਲ ਫੁੱਟਕਲ ਆਦਿ) ਅਹਿਮਦਾਬਾਦ, ਗੁਜਰਾਤ | ੧੦੨੨ | ੪੯੫੯੭.੦੦ | ੦.੦੦ |
| ੬੮ | ਦੀਵਾਨ, ਮੇਲੇ, ਕੈਂਪਸ ਤੇ ਫ਼ਿਲਮਾਂ ਰਾਹੀਂ ਪ੍ਰਚਾਰ, ਗੁਰਮਤਿ ਦਸਤਾਰ ਸਮਾਗਮ, ਪੂਰਬੀ ਭਾਰਤ ਸਿਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ | ੧੦੨੭ | ੯੮੦੨.੦੦ | ੦.੦੦ |
| ੬੯ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛੱਤੀਸਗੜ੍ਹ ਸਿੱਖ ਮਿਸ਼ਨ ਬਿੱਲ ਫੁੱਟਕਲ ਆਦਿ | ੧੦੩੧ | ੨੩੦੭੮੦.੦੦ | ੦.੦੦ |
| ੭੦ | ਦੀਵਾਨ, ਮੇਲੇ, ਕੈਂਪਸ ਤੇ ਫ਼ਿਲਮਾਂ ਰਾਹੀਂ ਪ੍ਰਚਾਰ, ਗੁਰਮਤਿ ਦਸਤਾਰ ਸਮਾਗਮ ਛੱਤੀਸਗੜ੍ਹ ਮਿਸ਼ਨ | ੧੦੩੭ | ੫੧੧੯੮.੦੦ | ੦.੦੦ |

| | | | | |
|---|---|---|---|---|
| ੭੧ | ਗੁਰੂ ਨਾਨਕ ਦੇਵ ਗੁ:ਵਿਦਿ: ਛੱਤੀਸਗੜ੍ਹ ਮਿਸ਼ਨ<br>(ਤਨ:ਸਫਰ ਖਰਚ ਅਤੇ ਬਿੱਲ ਆਦਿ) | ੧੦੪੨ | ੧੫੯੬੯੮.੦੦ | ੩੫੧੨੧.੦੦ |
| ੭੨ | ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੪੮ | ੬੧੮੨੩੩.੦੦ | ੦.੦੦ |
| ੭੩ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ,<br>ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੫੩ | ੧੯੮੦੨.੦੦ | ੦.੦੦ |
| ੭੪ | ਫੁੱਟਕਲ ਦਫ਼ਤਰ ਲੰਗਰ (ਆਉ ਭਗਤ)<br>ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੬੩ | ੮੨੨.੦੦ | ੦.੦੦ |
| ੭੫ | ਤਨਖਾਹ ਤੇ ਸਫਰ ਖਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ,<br>ਫੁੱਟਕਲ ਆਦਿ (ਕਾਸ਼ੀਪੁਰ) | ੧੦੭੩ | ੬੧੮੭੫੦.੦੦ | ੦.੦੦ |
| ੭੬ | ਤਨਖਾਹ, ਸਫਰ ਖਰਚ ਆਦਿ ਸਿੱਖ ਮਿਸ਼ਨ ਨੇਪਾਲ | ੧੦੮੩ | ੧੬੩੦੧.੦੦ | ੦.੦੦ |
| ੭੭ | ਸਿੱਖ ਮਿਸ਼ਨ ਲਖਨਊ | ੧੦੮੮ | ੩੩੩੯.੦੦ | ੦.੦੦ |
| ੭੮ | ਸਹਾਇਤਾ ਗੁਰਦੁਆਰਾ ਸਾਹਿਬਾਨ | ੧੧੧੯ | ੧੩੬੪੫੨੫.੦੦ | ੦.੦੦ |
| ੭੯ | ਸਹਾਇਤਾ ਭੇਟਾ ਰਹਿਤ ਕੀਰਤਨੀ ਸਾਜ | ੧੧੭੯ | ੧੮੮੧੫੦.੦੦ | ੦.੦੦ |
| ੮੦ | ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ,<br>ਯੂਨੀਵਰਸਿਟੀ | ੧੨੧੦ | ੧੫੭੦੦੦.੦੦ | ੦.੦੦ |
| ੮੧ | ਸਹਾਇਤਾ ਧਰਮ ਪ੍ਰਚਾਰ ਵਿਦਿਆਰਥੀ ਖੇਤਰ ਅਤੇ<br>ਸਿੱਖ ਸ਼ਸਤਰ ਵਿਦਿਆ (ਗਤਕਾ) | ੧੨੩੪ | ੨੩੧੭੩੫.੦੦ | ੦.੦੦ |
| ੮੨ | ਸਹਾਇਤਾ ਪੀੜਤ ਪਰਿਵਾਰ | ੧੩੯੦ | ੧੪੨੮੧੦੦.੦੦ | ੦.੦੦ |
| ੮੩ | ਸਹਾਇਤਾ ਸਿਕਲੀਗਰ ਤੇ ਵਣਜਾਰੇ ਸਿੱਖਾਂ | ੧੩੦੩ | ੨੦੦੦੦੦.੦੦ | ੦.੦੦ |
| ੮੪ | ਸਹਾਇਤਾ ਡਾਕਟਰੀ ਸਹੂਲਤਾਂ ਵਾਲੀਆਂ ਵੈਨਾਂ ਅਤੇ<br>ਫਰੀ ਦਵਾਈਆਂ ਆਦਿ | ੧੩੧੦ | ੧੦੨੯੯.੦੦ | ੦.੦੦ |
| ੮੫ | ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ,<br>ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ,<br>ਪੰਥਕ ਵਿਦਿਵਾਨਾ ਨੂੰ ਸਨਮਾਨ | ੧੩੨੨ | ੪੪੪੦੦੦.੦੦ | ੦.੦੦ |
| ੮੬ | ਸਹਾਇਤਾ ਮੁਫਤ ਵਿਦਿਆ ਅੰਮ੍ਰਿਤਧਾਰੀ ਵਿਦਿਆਰਥੀ<br>(ਸ਼੍ਰੋ:ਗੁ:ਪ੍ਰ:ਕਮੇਟੀ ਨੂੰ) | ੧੩੨੭ | ੧੩੦੩੫੦੦.੦੦ | ੦.੦੦ |
| ੮੭ | ਸਹਾਇਤਾ ਖਾਲਸਾਹੀ ਖੇਡਾ (ਹਾਕੀ) (ਸ਼੍ਰੋ:ਗੁ:ਪ੍ਰ:ਕਮੇਟੀ ਨੂੰ) | ੧੩੩੫ | ੫੦੦੦੦੦੦.੦੦ | ੦.੦੦ |
| ੮੮ | ਸਹਾਇਤਾ ਗੁਰਦੁਆਰਾ ਸਾਹਿਬਾਨ, ਪੀੜ੍ਹਤ ਪਰੀਵਾਰ,<br>ਲਾਇਬ੍ਰੇਰੀਆ ਆਦਿ ਹਰਿਆਣਾ ਸਿੱਖ ਮਿਸ਼ਨ | ੧੩੪੧ | ੧੦੦੦੦੦.੦੦ | ੦.੦੦ |
| ੮੯ | ਸਹਾਇਤਾ ਬੀਬੀ ਭਾਨੀ ਕੰਨਿਆ ਨੇਤਰਹੀਣ ਵਿਦਿ:<br>ਸੰਨ੍ਹ ਸਾਹਿਬ ਛੇਹਰਟਾ ਰੋਡ ਸ੍ਰੀ ਅੰਮ੍ਰਿਤਸਰ | ੧੩੬੬ | ੧੦੦੦੦੦.੦੦ | ੦.੦੦ |
| ੯੦ | ਸਹਾਇਤਾ ਗੋਲਡਨ ਆਫਸੈਟ ਪ੍ਰੈਸ, ਸ੍ਰੀ ਅੰਮ੍ਰਿਤਸਰ | ੧੩੭੭ | ੨੦੦੦੦੦੦.੦੦ | ੦.੦੦ |
| ੯੧ | ਸਹਾਇਤਾ ਮੁਫਤ ਵਿਦਿਆ ਗੁਰਸਿੱਖ ਵਿਦਿਆਰਥਣਾਂ | ੧੩੮੩ | ੧੩੫੭੧੦੮.੦੦ | ੦.੦੦ |
| ੯੨ | ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ (ਛਪਾਈ)<br>ਪੂੰਜੀਗਤ ਖਰਚੇ | ੧੫੧੩ | ੧੭੮੩੪੪.੦੦ | ੨੪੦੩੮੨.੦੦ |

| | | | | |
|---|---|---|---|---|
| ੯੩ | ਸਟਾਕ ਕਕਾਰ ਅੰਮ੍ਰਿਤ ਸੰਚਾਰ | ੧੫੩੫ | ੧੦੧੧੫੩੦.੦੦ | ੧੬੪੬੬੦੦.੦੦ |
| ੯੪ | ਨਵੀਆਂ ਗੱਡੀਆਂ | ੧੫੪੮ | ੧੯੭੪੯੫੭.੦੦ | ੦.੦੦ |
| ੯੫ | ਸਾਮਾਨ ਦਫਤਰ ਧਰਮ ਪ੍ਰਚਾਰ ਕਮੇਟੀ | ੧੫੫੮ | ੭੫੦੫.੦੦ | ੦.੦੦ |
| ੯੬ | ਸਾਮਾਨ ਦਫਤਰ ਯੂ.ਪੀ, ਮੱਧ ਪ੍ਰਦੇਸ਼, ਦਿੱਲੀ ਅਤੇ ਸਿੱਖ ਮਿਸ਼ਨ ਹਾਪੁੜ | ੧੬੧੧ | ੪੪੦੦.੦੦ | ੦.੦੦ |
| ੯੭ | ਇਮਾਰਤ ਸੰਗੀਤ ਵਿਦਿਆਲਾ ਬਗੜੀ, ਗੁ: ਜੋਯਾ ਤੇ ਸ਼ਾਹਜਹਾਨਪੁਰ (ਠੇਕੇਦਾਰਾਂ) | ੧੭੨੩ | ੧੪੯੩੧੪੪.੦੦ | ੦.੦੦ |
| ੯੮ | ਆਮਦਨ ਕਰ | ੧੭੭੪ | ੩੦੧੦੦੦.੦੦ | ੩੧੬੭੦੦.੦੦ |
| ੯੯ | ਟੀ.ਡੀ.ਐਸ. (ਅਦਾਇਗੀ ਯੋਗ) | ੧੭੯੫ | ੨੫੫੮੦.੦੦ | ੮੨੮੧.੦੦ |
| ੧੦੦ | ਪ੍ਰੋਫੈਸ਼ਨਲ ਟੈਕਸ ਪੰਜਾਬ ਸਰਕਾਰ | ੧੮੨੩ | ੦.੦੦ | ੬੦੨੦੦.੦੦ |
| ੧੦੧ | ਇਮਾਰਤ ਗੁ: ਗੁਰੂ ਨਾਨਕ ਸਿੱਖ ਮਿਸ਼ਨ ਜੰਮੂ | ੧੮੩੪ | ੪੧੪੮੭.੦੦ | ੦.੦੦ |
| ੧੦੨ | ਅਣਦਿੱਤੀ ਤਨਖਾਹ | ੨੦੦੯ | ੫੫੩੫੬.੦੦ | ੫੮੧੬੨.੦੦ |
| ੧੦੩ | ਅਣਦਿੱਤੇ ਬਿਲਜ਼ ਸ਼੍ਰੋਮਣੀ ਕਮੇਟੀ (ਗੁਰਬਾਣੀ ਤੇ ਗੁਰਮਤਿ ਲਿਟ: ਫੰਡ) | ੨੦੩੪ | ੧੫੪੬੯੫.੦੦ | ੦.੦੦ |
| ੧੦੪ | ਅਮਾਨਤ ਜਨਰਲ | ੨੦੪੪ | ੧੪੦੦੦.੦੦ | ੭੬੬੦.੦੦ |
| ੧੦੫ | ਪੇਸ਼ਗੀ ਜਨਰਲ | ੨੧੩੧ | ੧੦੦੫੧੨੧੩.੦੦ | ੭੮੪੯੯੬੦.੦੦ |
| ੧੦੬ | ਜਮਾਨਤ ਵਿਦਿਆਰਥੀਆਂ | ੨੧੯੧ | ੪੮੦੦੦.੦੦ | ੩੬੦੦.੦੦ |
| ੧੦੭ | ਜਮਾਨਤਾਂ ਜਨਰਲ ਤੇ ਠੇਕੇਦਾਰਾਂ | ੨੨੦੪ | ੦.੦੦ | ੨੦੭੪.੦੦ |
| ੧੦੮ | ਅਮਾਨਤ ਕਿਰਾਇਆ ਤੇ ਬਿਜਲੀ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ | ੨੨੨੭ | ੨੨੩੨੫੦.੦੦ | ੧੧੦੦੪੮.੦੦ |
| ੧੦੯ | ਅਮਾਨਤ ਕਿਰਾਇਆ ਸ੍ਰੀ ਫਤਹਿਗੜ੍ਹ ਸਾਹਿਬ | ੨੨੪੧ | ੦.੦੦ | ੩੨੨੬.੦੦ |
| ੧੧੦ | ਅਮਾਨਤ ਕਿਰਾਇਆ ਤਲਵੰਡੀ ਸਾਬੋ, ਬਠਿੰਡਾ | ੨੨੪੯ | ੦.੦੦ | ੧੭੮੯੩.੦੦ |
| ੧੧੧ | ਅਮਾਨਤ ਸ਼੍ਰੋਮਣੀ ਕਮੇਟੀ | ੨੨੭੯ | ੪੨੮੫੦.੦੦ | ੧੭੫੧੫.੦੦ |
| ੧੧੨ | ਅਮਾਨਤ ਕਿਰਾਇਆ ਸ੍ਰੀ ਦੂਖ ਨਿਵਾਰਨ ਸਾਹਿਬ (ਗੁ:ਸ੍ਰੀ ਮੋਤੀ ਬਾਗ) ਪਟਿਆਲਾ | ੨੨੯੬ | ੦.੦੦ | ੧੦੩੯.੦੦ |
| ੧੧੩ | ਅਮਾਨਤ ਕਿਰਾਇਆ ਤਖਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ | ੨੩੦੧ | ੦.੦੦ | ੪੭੫੮.੦੦ |
| ੧੧੪ | ਅਮਾਨਤ ਮੁਲਾਜਮਾਂ ਭਲਾਈ ਪ੍ਰਚਾਰਕ ਸਾਹਿਬਾਨ | ੨੩੧੬ | ੦.੦੦ | ੫੦੦੦੦.੦੦ |
| ੧੧੫ | ਪ੍ਰੋ: ਫੰਡ ਸਟਾਫ਼ | ੨੩੪੩ | ੩੭੨੫੫੯੮.੦੦ | ੩੭੧੫੨੦੬.੦੦ |
| ੧੧੬ | ਕਰਜਾ ਪ੍ਰੋ: ਫੰਡ | ੨੩੫੭ | ੬੨੫.੦੦ | ੬੨੫.੦੦ |
| ੧੧੭ | ਜਮਾਨਤਾਂ ਮੁਲਾਜਮਾਂ | ੨੩੭੨ | ੧੦੨੮੭੬.੦੦ | ੧੦੦੦੦.੦੦ |
| ੧੧੮ | ਸੇਫ਼ ਖਾਤਾ | ੨੫੦੧ | ੦.੦੦ | ੫੦੦੦੦੦.੦੦ |
| ੧੧੯ | S.B a/c no.੬੫੦੩੮੬੦੦੪੯੦ SBI, ਜਲ੍ਹਿਆਂਵਾਲਾ ਬਾਗ, ਅੰਮ੍ਰਿਤਸਰ | ੨੫੩੮ | ੨੩੭੬੯੭੯੩.੦੦ | ੧੮੮੮੩੬੬੭.੦੦ |
| ੧੨੦ | S.B a/c no.੦੦੦੦੮੭੩੨ PNB, ਸਰਾਂਏ, ਅੰਮ੍ਰਿਤਸਰ | ੨੬੩੪ | ੧੩੧੮੩੭੭੪.੦੦ | ੭੦੯੫੫੪.੦੦ |

| | | | |
|---|---|---|---|
| ੧੨੧ S.B a/c no.੧੩੧੩੧੦੦੦੦੧੭੯੬੬ HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੬੯੫ | ੧੯੨੯੯੬੩੪.੦੦ | ੨੦੪੦੧੯੮੫.੦੦ |
| ੧੨੨ S.B a/c no.੨੪੮੦ PSB, ਸਰਾਂਏ, ਅੰਮ੍ਰਿਤਸਰ | ੨੭੫੨ | ੧੦੨੫੯੧੪੫.੦੦ | ੫੨੪੪੦੧੪.੦੦ |
| ੧੨੩ S.B a/c no. ੭੪੬੭੨ Axis Bank, ਕੋਰਟ ਰੋਡ, ਅੰਮ੍ਰਿਤਸਰ | ੨੯੬੫ | ੫੧੫੬੯.੦੦ | ੫੦੦੦੦੦੦.੦੦ |
| ੧੨੪ S.B a/c No.੫੪੦੪ ਬੈਂਕ ਆਫ ਬੜੌਦਾ ਮਾਲ ਰੋਡ, ਅੰਮ੍ਰਿਤਸਰ | ੨੮੭੩ | ੧੧੯੬੨੧੪੬.੦੦ | ੦.੦੦ |
| ੧੨੫ ਕੈਸ਼ ਹੋਣ ਯੋਗ ਚੈਕਸ (ਅਦਾਇਗੀ ਯੋਗ) | ੨੯੧੯ | ੨੫੦੦੦.੦੦ | ੦.੦੦ |
| | **ਜੋੜ :-** | **੧੪੯੯੯੯੯੬੭.੦੦** | **੧੫੦੨੧੫੭੨੧.੦੦** |
| | **ਹੱਥ ਦੀ ਬਾਕੀ :-** | **੭੯੮੧੨੯.੦੦** | **੫੮੨੩੭੫.੦੦** |
| | **ਕੁੱਲ ਜੋੜ :-** | **੧੫੦੭੯੮੦੯੬.੦੦** | **੧੫੦੭੯੮੦੯੬.੦੦** |

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ/ਐਡੀ:/ ਸਕੱਤਰ,**

**ਧਰਮ ਪ੍ਰਚਾਰ ਕਮੇਟੀ (ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ), ਸ੍ਰੀ ਅੰਮ੍ਰਿਤਸਰ।**

ੴ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਟਰੱਸਟ ਫੰਡਜ਼ ਚਿੱਠਾ ਆਮਦਨ/ਖ਼ਰਚ ਮਹੀਨਾ ਜਨਵਰੀ ੨੦੨੩

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| | **ਜਨਰਲ ਲੈਜਰ ਨੰ: ੧** | | | |
| | **ਸਿੱਖ ਇਤਿਹਾਸ ਖੋਜ ਫੰਡ** | | | |
| ੧ | ਵਸੂਲੀ ਦਫਾ ੮੫ ਦੇ ਗੁ:ਸਾਹਿਬਾਨ ਤੋਂ | ੫ | | ੨੨੧੦੦੦ |
| ੨ | ਤਨਖਾਹ ਤੇ ਕਮਿਸ਼ਨ | ੨੧ | ੮੯੪੦੨੮ | |
| ੩ | ਪੁਸਤਕਾਂ ਅਖਬਾਰਾਂ ਤੇ ਰਸਾਲੇ | ੩੮ | ੨੧੧੬ | |
| ੪ | ਕੰਪਿਊਟਰ | ੫੨ | ੩੯੦੦ | |
| ੫ | ਸਫਰ ਖਰਚ ਫੁੱਟਕਲ | ੪੫ | ੧੨੩੮ | |
| ੬ | ਕਾਰ ਖਰਚ ਸਿੱਖ ਇਤਿਹਾਸ | ੪੮ | ੨੦੦੦ | |
| ੭ | ਟੈਲੀਫੂਨ | ੫੦ | ੪੭੧ | |
| | **ਗੁ:ਤੇ ਗੁ:ਲਿਟਰੇਚਰ ਫੰਡ** | | | |
| ੮ | ਵਸੂਲੀ ਦਫਾ ੮੫ ਦੇ ਗੁਰਦੁਆਰਾ ਸਹਿਬਾਨ ਤੋਂ | ੬੧ | | ੨੬੬੦੦੦ |
| ੯ | ਵਿਕਰੀ ਪੁਸਤਕਾਂ ਤੇ ਭੇਟਾ ਸ੍ਰੀ ਪਾਵਨ ਸਰੂਪ | ੬੮ | | ੨੫੫੮੦ |
| ੧੦ | ਵਸੂਲਣ ਯੁਗ ਬਿੱਲ ਦੀਆ ਰਕਮਾ ਗੁਰਬਾਣੀ ਤੇ ਗੁ:ਲਿਟਰੇਚਰ | ੯੭ | | ੧੬੨੩੫੯੯ |
| ੧੧ | ਸੂਦ | ੧੦੮ | | ੫੪੯੮ |
| ੧੨ | ਤਨਖਾਹ ਤੇ ਕਮਿਸ਼ਨ | ੧੧੨ | ੭੮੮੧੭੨ | |
| ੧੩ | ਛਪਾਈ | ੧੩੭ | ੧੦੮੦੭੮ | |
| ੧੪ | ਕਾਗਜ਼ | ੧੨੦ | ੩੭੫੬੨੭ | |
| ੧੫ | ਜਿਲਦਬੰਦੀ | ੧੩੦ | ੮੪੫੦੦ | ੨੦੦੦੦ |
| ੧੬ | ਤਨਖਾਹ ਜਿਲਦਬੰਦੀ ਵਿਭਾਗ | ੧੪੧ | ੩੩੯੫੪੪ | |
| ੧੭ | ਦਰਸ਼ਨ ਭੇਟਾ | ੧੪੭ | ੩੬੨੫੦ | |
| ੧੮ | ਫੁੱਟਕਲ ਤੇ ਗੱਡੀ ਸ੍ਰੀ ਪਾਵਨ ਸਰੂਪ | ੧੬੦ | ੨੩੨੬੬੧ | ੧੨੧੭੪ |
| ੧੯ | ਸਫਰ ਖਰਚ | ੧੬੭ | ੯੫੦੦ | |
| | **ਧਰਮ ਅਰਥ ਅਤੇ ਪੰਥਕ ਭਲਾਈ ਫੰਡ** | | | |
| ੨੦ | ਵਸੂਲੀ ਦਫਾ ੮੫ ਦੇ ਗੁਰਦੁਆਰਾ ਸਹਿਬਾਨ ਤੋਂ | ੨੮੨ | | ੧੧੯੧੦੬੬ |
| ੨੧ | ਵਸੂਲੀ ਦਫਾ ੮੫ ਦੇ ਗੁਰ ਸਹਿਬਾਨ ਤੋਂ (ਪੰਥਕ ਭਲਾਈ ਫੰਡ) | ੨੯੧ | | ੪੭੦੦੦ |
| ੨੨ | ਸੂਦ | ੨੯੭ | | ੪੨੯੧ |
| ੨੩ | ਪੈਨਸ਼ਨ (ਧਰਮ ਅਰਥ ਫੰਡ ਅਤੇ ਪੰਥਕ ਭਲਾਈ ਫੰਡ) | ੩੩੨ | ੫੦੦੦ | |
| ੨੪ | ਫੁੱਟਕਲ ਆਮਦਨ ਸੰਗਤਾਂ ਪਾਸੋਂ | ੩੨੩ | ੩੦੦੦ | ੬੯੦੬੫੩.੮੦ |
| ੨੫ | ਧਰਮ ਅਰਥ ਫੰਡ (ਖਰਚ) | ੩੬੪ | ੧੫੧੯੫੦੦ | |
| ੨੬ | ਸਫਰ ਖਰਚ | ੩੦੩ | ੧੫੮੦ | |

| | | | | |
|---|---|---|---|---|
| ੨੭ | ਤਨਖਾਹ | ੩੨੯ | ੨੯੮੧੭੧ | |
| | **ਯਾਤਰਾ ਗੁ: ਸਾਹਿਬਾਨ ਪਾਕਿਸਤਾਨ** | | | |
| ੨੮ | ਵੀਜ਼ਾ ਫੀਸ | ੨੪੩ | | ੭੦੦੦ |
| | **ਭਾਈਚਾਰਕ ਸੁਧਾਰ ਫੰਡ** | | | |
| ੨੯ | ਵਸੂਲੀ ਦਫਾ ੮੫ ਦੇ ਗੁਰਦੁਆਰਾ ਸਹਿਬਾਨ ਤੋਂ | ੧੭੮ | | ੭੦੦੦ |
| | **ਜਨਰਲ ਲੈਜਰ ਨੰ: ੨** | | | |
| | **ਅਮਾਨਤਾਂ** | | | |
| ੩੦ | ਅਮਾਨਤ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ | ੫੦੫ | | ੭੯੨੨੯੫੮ |
| ੩੧ | ਅਮਾਨਤ ਗੁਰਦਵਾਰੇ | ੫੨੩ | ੯੯੮੦ | ੨੫੦੦ |
| ੩੨ | ਅਮਾਨਤ ਮੁਲਾਜਮਾਂ ਤੇ ਜਨਰਲ | ੫੪੨ | | ੧੧੨੩੪੪ |
| ੩੩ | ਅਮਾਨਤ ਸਥਾਪਨਾ ਦਿਵਸ | ੬੨੭ | | ੪੯੯੧੫ |
| ੩੪ | ਅਮਾਨਤ ਕਲਰਕਾਂ/ਸੇਵਾਦਾਰਾਂ (ਭਲਾਈ ਫੰਡ) | ੫੬੫ | | ੪੮੨੫੦ |
| ੩੫ | ਖਰਚ ਦਫਤਰ | ੬੩੫ | ੮੫੭੨੭੭.੧੦ | ੨੯੦.੨੮ |
| ੩੬ | ਅਣਦਿਤੀ ਤਨਖਾਹ | ੬੨੪ | ੮੪੦੦੦ | |
| | **ਜਮਾਨਤਾਂ** | | | |
| ੩੭ | ਜਮਾਨਤ ਮੁਲਾਜਮਾਂ | ੮੩੪ | ੫੨੫੦੦ | ੧੧੫੦੦੦ |
| ੩੮ | ਸੂਦ ਜਮਾਨਤਾਂ | ੮੫੭ | ੧੩੧੬੯੯.੧੮ | |
| ੩੯ | ਪੇਸ਼ਗੀ ਜਨਰਲ | ੭੬੮ | ੧੭੪੬੯੧੫ | ੧੬੭੩੬੪੦ |
| ੪੦ | ਪੇਸ਼ਗੀ ਬੀਮਾ ਮੈਡੀਕਲ | ੭੬੬ | | ੮੬੬੩੭.੮੦ |
| ੪੧ | ਪੇਸ਼ਗੀ ਬੀਮਾ ਐਕਸੀਡੈਂਟਲ | ੭੬੭ | | ੪੮੦੦੨.੪੦ |
| | **ਸ਼੍ਰੋਮਣੀ ਗੁ: ਪ੍ਰ: ਕਮੇਟੀ, ਧਰਮ ਪ੍ਰਚਾਰ ਕਮੇਟੀ, ਸੈਕਸ਼ਨ ੮੫ ਦੇ ਗੁ: ਸਾਹਿਬਾਨ ਦਾ ਗ੍ਰੈਚੂਇਟੀ ਅਤੇ ਛੁੱਟੀਆਂ ਦਾ ਫੰਡ** | | | |
| ੪੨ | ਵਸੂਲੀ ਦਫ਼ਾ-੮੫ ਗੁ: ਸਾਹਿਬਾਨ ਤੋਂ ਗੁਰੈਚੁਇਟੀ ਤੇ ਤਨਖਾਹ ਰਿਆਇਤੀ ਛੁੱਟੀਆ ਦਾ ਫੰਡ | ੬੫੬ | | ੭੧੩੦੭੦੦ |
| ੪੩ | ਵਸੂਲੀ ਗਰੈਚੁਇਟੀ (ਜਨਰਲ ਬੋਰਡ ਫੰਡ) | ੬੬੮ | | ੧੦੦੦੦੦੦੦ |
| ੪੪ | ਵਸੂਲੀ ਦਫ਼ਾ-੮੭ ਗੁ: ਸਾਹਿਬਾਨ | ੬੬੩ | | ੨੨੭੦੦੦ |
| ੪੫ | ਵਸੂਲੀ ਗਰੈਚੁਇਟੀ (ਧਰਮ ਪ੍ਰਚਾਰ ਕਮੇਟੀ) | ੬੬੫ | | ੧੫੦੦੦੦੦੦ |
| ੪੬ | ਗ੍ਰੈਚੁਇਟੀ ਫੰਡ (ਮੁਲਾਜ਼ਮਾਂ ਅਦਾਇਗੀ) | ੬੯੫ | ੧੧੨੮੧੯੫੯ | |
| ੪੭ | ਰਿਆਇਤੀ ਛੁੱਟੀਆ ਦੀ ਤਨਖਾਹ (ਸੇਵਾਫਲ ਮੁਲਾਜ਼ਮਾਂ) | ੭੨੯ | ੫੩੭੬੨੦੦ | |
| ੪੮ | ਟੈਕਸ ਡਿਡੈਕਸ਼ਨ ਐਟ ਸੋਰਸ(ਠੇਕੇਦਾਰਾ) | ੮੯੭ | ੧੫੩੫ | ੪੩੦੫੮ |
| | **ਜਨਰਲ ਲੈਜਰ ਨੰ: ੩** | | | |
| | **ਕੁਦਰਤੀ ਆਫਤਾਂ ਤੇ ਹੜ੍ਹ ਪੀੜ੍ਹਤ ਫੰਡ/ਕੈਸਰ ਰਲੀਫ ਫੰਡ** | | | |
| ੪੯ | ਵਸੂਲੀ ਦਫਾ ੮੫ ਦੇ ਗੁ:ਸਾਹਿਬਾਨ ਤੋਂ | ੧੦੭੮ | | ੪੪੫੦੦ |
| ੫੦ | ਖਰਚ ਕੁਦਰਤੀ ਆਫਤਾਂ | ੧੧੦੨ | ੧੯੦੦੦ | |
| | **ਸ਼ਹੀਦੀ ਫੰਡ** | | | |
| ੫੧ | ਵਸੂਲੀ ਦਫਾ ੮੫ ਦੇ ਗੁ:ਸਾਹਿਬਾਨ ਤੋਂ | ੧੦੩੭ | | ੧੪੫੦੦ |

| | | | | |
|---|---|---|---|---|
| ੫੨ | ਸਪੈਸ਼ਲ ਕੋਰਟਾਂ ਦੇ ਕੇਸਾਂ ਦੀ ਪੈਰਵੀ ਲਈ | ੧੦੫੬ | ੪੪੭੨੫੦ | |
| | **ਜਨਰਲ ਲੈਜਰ ਨੰ: ੪** | | | |
| ੫੩ | ਬੱਚਤ ਹਿਸਾਬ ਨੰ:੨੧੨੨ | | | |
| | ਪੰਜਾਬ ਐਂਡ ਸਿੰਧ ਬੈਂਕ ਨਿਵਾਸ | ੧੩੩੨ | ੧੩੭੬੬੪੮.੨੮ | ੭੬੩੩੨੧.੨੦ |
| ੫੪ | ਬੱਚਤ ਹਿਸਾਬ ਨੰ: ੯੪੬੭੦ ਐਚ ਡੀ ਐਫ ਸੀ | | | |
| | ਗੋਲਡਨ ਟੈਂਪਲ | ੧੩੯੮ | ੨੩੩੨੨੯੫੮ | ੧੪੬੧੯੯੦੫.੦੮ |
| ੫੫ | ਬੱਚਤ ਹਿਸਾਬ ਨੰ: ੩੧੫੨੧੫ ਐਚ ਡੀ ਐਫ ਸੀ | | | |
| | ਗੋਲਡਨ ਟੈਂਪਲ | ੧੬੩੦ | ੧੪੭੪੭੦੯੫ | ੧੬੭੯੫੨੮ |
| ੫੬ | ਬੱਚਤ ਹਿਸਾਬ ਨੰ:੨ ਪੰਜਾਬ ਐਂਡ ਸਿੰਧ ਬੈਂਕ ਨਿਵਾਸ | ੧੬੬੬ | ੩੭੬੩੪੯੧੦ | ੪੭੭੬੯੭੭.੭੦ |
| ੫੭ | ਬੱਚਤ ਹਿਸਾਬ ਨੰ ੦੨੬੩੧੭੭੦੦੦੦੦੧੩ | | | |
| | ਐਚ ਡੀ ਐਫ ਸੀ ਆਨ ਲਾਈਨ ਡੋਨੇਸ਼ਨ | ੧੫੩੫ | | ੩੦੦੦ |
| ੫੮ | ਬੱਚਤ ਹਿਸਾਬ ਨੰ: ੬੫੦੨੦੭੨੧੭੨੦ | | | |
| | ਸਟੇਟ ਬੈਂਕ ਆਫ ਇੰਡੀਆ ਜੱਲਿਆ ਵਾਲਾ ਬਾਗ, | | | |
| | ਅੰਮ੍ਰਿਤਸਰ | ੧੪੯੬ | ੨੬੨੦੭੦੦ | ੧੩੯੬੬੩੬ |
| ੫੯ | ਬੱਚਤ ਹਿਸਾਬ ਟੂ ਇੰਨ ਵਨ ਨੰ:੦੧/੦੧੦੦੬੯ | | | |
| | ਕਾਰਪੋਰੇਸ਼ਨ ਬੈਂਕ ਲਾਰੈਂਸ ਰੋਡ (੧੨੦੦੧੭੪) | ੧੪੦੨ | ੫੪੯੮ | |
| ੬੦ | ਬੱਚਤ ਹਿਸਾਬ ਨੰ:੩੨੪੨੩ ਪੰਜਾਬ ਨੈਸ਼ਨਲ ਬੈਂਕ | ੧੫੬੬ | ੧੮੫੬੬੪੬ | ੪੭੫੩੩੫ |
| ੬੧ | ਬੱਚਤ ਹਿਸਾਬ ਨੰ: ੦੧੨੨ ਯੂਨੀਅਨ ਬੈਂਕ ਆਫ ਇੰਡੀਆਂ, | | | |
| | ਚੋਂਕ ਫੁਵਾਰਾ | ੧੪੭੧ | ੪੨੯੧ | |
| | **ਪ੍ਰੋਂਵੀਡੈਂਟ ਫੰਡ** | | | |
| ੬੨ | ਪ੍ਰੋਂਵੀਡੈਂਟ ਫੰਡ | ੫੯ | ੪੮੪੮੦੪੯.੭੦ | ੪੦੮੭੬੫੮੧ |
| ੬੩ | ਕਰਜਾ ਪ੍ਰੋਂਵੀਡੈਂਟ ਫੰਡ | ੧੧੩ | | ੮੫੭੫ |
| ੬੪ | ਅਮਾਨਤ ਪ੍ਰੋਂਵੀਡੈਂਟ ਫੰਡ | ੧੭੩ | ੨੨੦੧੨੩੪ | ੨੨੦੧੨੩੪ |
| | | **ਜੋੜ** | **੧੧੩੩੩੧੬੭੬.੨੬** | **੧੧੩੪੪੧੨੫੦.੨੬** |
| | | **ਹੱਥ ਦੀ ਬਾਕੀ** | **੫੭੦੧੨੩** | **੪੬੦੫੪੯** |
| | | **ਵੱਡਾ ਜੋੜ** | **੧੧੩੯੦੧੭੯੯.੨੬** | **੧੧੩੯੦੧੭੯੯.੨੬** |

**ਸਹੀ/-**
**ਚੀਫ਼ ਅਕਾਊਂਟੈਂਟ,**

**ਸਹੀ/-**
**ਮੀਤ/ਐਡੀ:/ ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਜਨਰਲ ਬੋਰਡ ਫੰਡ, ਚਿੱਠਾ ਆਮਦਨ/ਖ਼ਰਚ ਮਹੀਨਾ ੦੧ ਅਪ੍ਰੈਲ ਤੋਂ ੩੧ ਦਸੰਬਰ ੨੦੨੨

| ਸੀ: ਨੰ: | ਨਾਮ ਖਾਤਾ | ਨੋਮਾਹੀ ਜੋੜ | |
|---|---|---|---|
| | **(੧) ਨਿਰੋਲ ਆਮਦਨ/ਖਰਚ** | **ਨਾਮ** | **ਜਮ੍ਹਾਂ** |
| ੧ | ਆਮਦਨ ਗੁਰਦੁਆਰਾ ਗਜ਼ਟ | ੦.੦੦ | ੧੨੪੦.੦੦ |
| ੨ | ਇਮਾਰਤ ਸ੍ਰੀ ਗੁਰੂ ਹਰਿਗੋਬਿੰਦ ਸਿੰਘ ਖਾਲਸਾ ਗਰਲਜ਼ ਕਾਲਜ, ਕਰਹਾਲੀ ਸਾਹਿਬ, ਪਟਿਆਲਾ | ੦.੦੦ | ੦.੦੦ |
| ੩ | ਇਮਾਰਤ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪਬਲਿਕ ਸਕੂਲ, ਮਲੂਕਾ, ਬਠਿੰਡਾ | ੪੩੪੨੬.੦੦ | ੦.੦੦ |
| ੪ | ਇੰਟਰਨੈਟ | ੧੭੯੨੧੫.੦੦ | ੦.੦੦ |
| ੫ | ਐਂਟਰਟੇਨਮੈਂਟ | ੧੮੮੧੦੬.੦੦ | ੩੪੯੪੦.੦੦ |
| ੬ | ਕਰਜਾ ਗੁ:ਸਾਹਿਬ ਗੁਰੂ ਕਾ ਬਾਗ, ਘੁੱਕੇਵਾਲੀ ਅੰਮ੍ਰਿਤਸਰ | ੦.੦੦ | ੩੦੦੦੦੦.੦੦ |
| ੭ | ਕਰਜਾ ਗੁ:ਸੂਲੀਸਰ ਪਾ:ਨੌਵੀਂ ਧਰਮੂੰ, ਮਾਨਸਾ | ੦.੦੦ | ੩੭੩੦੦੦.੦੦ |
| ੮ | ਕਿਰਾਇਆ ਕੁਆਰਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ | ੧੯੫੪.੦੦ | ੨੫੪੨੯੦.੦੦ |
| ੯ | ਕੰਪਿਊਟਰ ਖਰਚ | ੯੧੩੨੧.੦੦ | ੦.੦੦ |
| ੧੦ | ਖਰਚ ਗੁਰਦੁਆਰਾ ਗਜ਼ਟ | ੮੪੮੮੩੧.੦੦ | ੩੩੯੫੩੫.੦੦ |
| ੧੧ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੨੬੭੫੭੨੮.੦੦ | ੧੦੯੨੯੫.੦੦ |
| ੧੨ | ਖਰਚ ਗੱਡੀ (ਸਬ ਆਫਿਸ ਕੁਰੂਕਸ਼ੇਤਰ ਹਰਿਆਣਾ) | ੧੮੬੭੫੭.੦੦ | ੦.੦੦ |
| ੧੩ | ਖਰਚ ਗੱਡੀ (ਸਬ ਆਫਿਸ ਚੰਡੀਗੜ੍ਹ) | ੩੪੪੫੧੭.੦੦ | ੫੮੫੦੦.੦੦ |
| ੧੪ | ਖਰਚ ਜਨਰਲ ਸਮਾਗਮ | ੩੫੮੬.੦੦ | ੦.੦੦ |
| ੧੫ | ਖਰਚ ਤੇਜਾ ਸਿੰਘ ਸਮੁੰਦਰੀ ਹਾਲ, ਅੰਮ੍ਰਿਤਸਰ | ੬੬੦੦.੦੦ | ੦.੦੦ |
| ੧੬ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਫੁਟਕਲ) | ੩੮੫੦੩.੦੦ | ੦.੦੦ |
| ੧੭ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਐਂਟਰਟੇਨਮੈਂਟ) | ੧੪੭੭੭.੦੦ | ੦.੦੦ |
| ੧੮ | ਖਰਚ ਸਬ ਆਫਿਸ ਚੰਡੀਗੜ੍ਹ (ਐਂਟਰਟੇਨਮੈਂਟ) | ੧੮੮੪੧੪.੦੦ | ੦.੦੦ |
| ੧੯ | ਖਰਚ ਸਬ ਆਫਿਸ ਚੰਡੀਗੜ੍ਹ (ਫੁਟਕਲ) | ੨੬੪੭੮੦.੦੦ | ੦.੦੦ |
| ੨੦ | ਖਰਚ ਸਬ ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੨੯੭੭੧੯.੦੦ | ੦.੦੦ |
| ੨੧ | ਖਰਚ ਸ੍ਰੀ ਕਲਗੀਧਰ ਨਿਵਾਸ (ਐਂਟਰਟੇਨਮੈਂਟ) | ੧੪੯੩੬੬.੦੦ | ੦.੦੦ |
| ੨੨ | ਖਰਚ ਸ੍ਰੀ ਕਲਗੀਧਰ ਨਿਵਾਸ (ਫੁਟਕਲ) | ੬੭੨੪੯.੦੦ | ੦.੦੦ |
| ੨੩ | ਖਰਚ ਸ੍ਰੀ ਕਲਗੀਧਰ ਨਿਵਾਸ (ਬਿਜਲੀ, ਪਾਣੀ, ਟੈਲੀਫੋਨ) | ੩੧੮੨੩੦.੦੦ | ੦.੦੦ |
| ੨੪ | ਗਰਾਊਂਡ ਰੈਂਟ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੭੬੪੫.੦੦ | ੦.੦੦ |
| ੨੫ | ਗ੍ਰੈਚੂਇਟੀ | ੧੭੩੦੦੦੦੦.੦੦ | ੦.੦੦ |
| ੨੬ | ਚੜ੍ਹਤ ਗੋਲਕ ਗੁ:ਕਲਗੀਧਰ ਨਿਵਾਸ, ਚੰਡੀਗੜ੍ਹ | ੦.੦੦ | ੨੬੬੫੪.੦੦ |
| ੨੭ | ਚੜ੍ਹਤ ਗੋਲਕ ਤੇਜਾ ਸਿੰਘ ਸਮੁੰਦਰੀ ਹਾਲ ਅੰਮ੍ਰਿਤਸਰ | ੦.੦੦ | ੧੦੪੭੫.੦੦ |
| ੨੮ | ਟੈਲੀਫੋਨ ਇੰਟਰਨਲ | ੯੯੦੧੯.੦੦ | ੮੨੫੧੫.੦੦ |

| | | | |
|---|---|---|---|
| ੨੯ | ਟੈਲੀਫੋਨ ਦਫਤਰ | ੮੩੫੫੧.00 | ੫੫੭00.00 |
| ੩੦ | ਠੇਕਾ ਜ਼ਮੀਨ ਗੁ:ਸਾਹਿਬ ਪਿੰਡ ਕੰਗਮਾਈ | 0.00 | 0.00 |
| ੩੧ | ਠੇਕਾ ਜ਼ਮੀਨ ਗੁ:ਸਾਹਿਬ ਪਿੰਡ ਥਰਾਜ, ਭਗਤਾ ਭਾਈ, ਬਠਿੰਡਾ | 0.00 | ੧00000.00 |
| ੩੨ | ਠੇਕਾ ਜ਼ਮੀਨ ਪਿੰਡ ਜਰਗ, ਤਹਿ:ਪਾਇਲ, ਲੁਧਿਆਣਾ | 0.00 | ੧੩0000.00 |
| ੩੩ | ਠੇਕਾ ਜ਼ਮੀਨ ਪਿੰਡ ਝੱਜੀਆ ਖੁਰਦ, ਤਹਿ:ਬਟਾਲਾ | 0.00 | 0.00 |
| ੩੪ | ਠੇਕਾ ਜ਼ਮੀਨ ਪਿੰਡ ਹਾਕੂਵਾਲਾ, ਲੰਬੀ, ਮੁਕਤਸਰ | 0.00 | ੪੪000.00 |
| ੩੫ | ਠੇਕਾ ਜ਼ਮੀਨ ਪਿੰਡ ਲੇਦਾ ਖਾਸ, ਹਰਿਆਣਾ | 0.00 | ੮੪00.00 |
| ੩੬ | ਠੇਕਾ ਜ਼ਮੀਨ ਮਹੰਤ ਹਰਬੰਸ ਸਿੰਘ, ਚੇਲਾ ਮਨੀ ਸਿੰਘ, ਪੱਕਾ ਡੇਰਾ, ਪਿੰਡ ਚੀਮਾ, ਸੰਗਰੂਰ | 0.00 | 0.00 |
| ੩੭ | ਠੇਕਾ ਜ਼ਮੀਨ ਸ੍ਰੀ ਗੁਰੂ ਗ੍ਰੰਥ ਸਾਹਿਬ, ਪਿੰਡ ਬਦਰਾ ਬਰਨਾਲਾ | 0.00 | ੧੩੪0੫00.00 |
| ੩੮ | ਠੇਕਾ ਜ਼ਮੀਨ ਪਿੰਡ ਰੋਹੀੜਾ, ਤਹਿ:ਅਹਿਮਦਗੜ੍ਹ, ਸੰਗਰੂਰ | 0.00 | ੭੫000.00 |
| ੩੯ | ਡਾਕ ਖਰਚ | ੬0੭੧੯.00 | 0.00 |
| ੪੦ | ਤਨਖਾਹ ਸਬ ਆਫਿਸ ਚੰਡੀਗੜ੍ਹ | ੧੧0੪0੮੭੬.00 | 0.00 |
| ੪੧ | ਤਨਖਾਹ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੫੧੨੬੨੨.00 | 0.00 |
| ੪੨ | ਤਨਖਾਹ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ | ੨੮੯੫੨੩੯.00 | 0.00 |
| ੪੩ | ਤਨਖਾਹ ਇੰਸਪੈਕਸ਼ਨ ਵਿਭਾਗ | ੪੩੯੨੮੨੨0.00 | 0.00 |
| ੪੪ | ਤਨਖਾਹ ਜਨਰਲ ਵਿਭਾਗ ਕਲਰਕਾਂ | ੧੪੩੮੭੩੫੪੮.00 | ੧੫੬੨੨੭.00 |
| ੪੫ | ਤਨਖਾਹ ਤਖਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ | ੩੪੯੧੩੭੮.00 | 0.00 |
| ੪੬ | ਤਨਖਾਹ ਸਬ ਆਫਿਸ ਤਲਵੰਡੀ ਸਾਬੋ, ਬਠਿੰਡਾ | ੨੮੭੪੨੧੫.00 | 0.00 |
| ੪੭ | ਨਵੀਆਂ ਗੱਡੀਆਂ | ੨੧੬੨੬੩੬.00 | ੧੮੭੧000.00 |
| ੪੮ | ਦਸਵੰਧ ਗੁਰਦੁਆਰਾ ਸਾਹਿਬਾਨ ਦਫਾ ੮੫ ਤੋਂ | 0.00 | ੪੯੪੮੯੭੮੯੬.00 |
| ੪੯ | ਦਸਵੰਧ ਗੁਰਦੁਆਰਾ ਸਾਹਿਬਾਨ ਦਫਾ ੮੭ ਤੋਂ | ੮0੮0੧.00 | ੩੯0੧੨੮੫੬.00 |
| ੫੦ | ਪਬਲੀਸਿਟੀ | ੧੨੧੬੮੫੫.00 | ੬੫੩੨.00 |
| ੫੧ | ਫੁਟਕਲ | ੪੫੪੪੧0.00 | ੪੭੭੨੯੮.00 |
| ੫੨ | ਬੀਮਾ ਮੁਲਾਜ਼ਮਾਂ | ੬੫੯੬੯੩੧.੬0 | 0.00 |
| ੫੩ | ਬੀਮਾ ਮੈਂਬਰ ਸਾਹਿਬਾਨ (ਮੈਡੀਕਲ ਤੇ ਐਕਸੀਡੈਂਟਲ) | ੩੯੪੨੯੬੩.੬0 | ੨੧੪੮0.00 |
| ੫੪ | ਬੀਮਾ ਸਾਬਕਾ ਮੁਲਾਜ਼ਮਾਂ (ਮੈਡੀਕਲ ਤੇ ਐਕਸੀਡੈਂਟਲ) | ੧੨੧੭00੪.੧੨ | 0.00 |
| ੫੫ | ਮੁਰੰਮਤ ਇਮਾਰਤ ਗੁ:ਜੁਡੀਸ਼ਲ ਕਮਿਸ਼ਨ | ੩੬੩੪੧.00 | 0.00 |
| ੫੬ | ਮੁਰੰਮਤ ਤੇਜਾ ਸਿੰਘ ਸਮੁੰਦਰੀ ਹਾਲ, ਅੰਮ੍ਰਿਤਸਰ | ੩੩੫੪੨0.00 | 0.00 |
| ੫੭ | ਮੁਰੰਮਤ ਇਮਾਰਤ ਤੇ ਖਰਚ ਕੁਆਰਟਰ ਚਾਨਣ ਸਿੰਘ, ਅੰਮ੍ਰਿਤਸਰ | 0.00 | 0.00 |
| ੫੮ | ਮੁਰੰਮਤ ਸਮਾਨ | ੧੪੯੧0੮.00 | 0.00 |
| ੫੯ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੫੨੮੭੧੫੧.00 | ੧੧੩੩੨੮੧੫.00 |
| ੬੦ | ਰੌਸ਼ਨੀ | ੨੩੩੭੧੩.00 | 0.00 |
| ੬੧ | ਲੀਜ਼ ਡੀਡ: ਜ਼ਮੀਨ ਖਾਲਸਾ ਕਾਲਜ ਪਟਿਆਲਾ | 0.00 | ੨0੩0੪੭.00 |
| ੬੨ | ਵਰਦੀਆਂ ਮੁਲਾਜ਼ਮਾਂ | ੪੪੯੫੨0.00 | 0.00 |
| ੬੩ | ਵੱਟਾ ਤੇ ਘਸਾਈ ਖਾਤਾ | ੮0੯੯੨.੫੧ | 0.00 |

